ਫੱਗਣ (ਨਾਨਕਸ਼ਾਹੀ ਸੰਮਤ ੫੫੩)
ਫਰਵਰੀ 2022

2/- ਰੁਪਏ
RNI No. 88/57, Vol. 66, Issue 2, February 2022

ਮਾਸਿਕ

# ਗੁਰਦੁਆਰਾ ਗਜ਼ਟ



## ਜੈਤੋ ਦਾ ਮੋਰਚਾ

ਨਾਭਾ ਐਜੀਟੇਸ਼ਨ ਦੌਰਾਨ ਜਦ ਸਿੰਘਾਂ ਨੂੰ ਖਬਰ ਪੁੱਜੀ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਅਖੰਡ ਪਾਠ ਸਰਕਾਰ ਨੇ ਖੰਡਤ ਕੀਤਾ ਹੈ ਤਾਂ 500 ਸਿੰਘਾਂ ਦਾ ਜਥਾ ਹਰ ਰੋਜ਼ ਸ੍ਰੀ ਅੰਮ੍ਰਿਤਸਰੋਂ 7 ਫਰਵਰੀ 1924 ਤੋਂ ਜੈਤੋ ਵੱਲ ਚੱਲਣ ਲੱਗਾ। 21 ਫਰਵਰੀ ਨੂੰ ਇੱਕ ਜਥੇ 'ਤੇ ਗੋਲੀ ਚਲਾ ਕੇ ਜੈਤੋ ਵਿਖੇ 40 ਸਿੰਘ ਸ਼ਹੀਦ ਕਰ ਦਿੱਤੇ ਤੇ ਸੈਂਕੜੇ ਘਾਇਲ ਹੋਏ।



ਗੁਰਦੁਆਰਾ ਸ੍ਰੀ ਗੰਗਸਰ ਸਾਹਿਬ ਜੈਤੋ (ਫਰੀਦਕੋਟ)

 ੧ੴ ਵਾਹਿਗੁਰੂ ਜੀ ਕੀ ਫ਼ਤਹ॥ 

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

ਫੱਗਣ : ਨਾਨਕਸ਼ਾਹੀ ਸੰਮਤ ੫੫੩
ਅੰਕ 2 : ਜਿਲਦ 66
ਫਰਵਰੀ : 2022

ਸੰਪਾਦਕ : ਮਨਜੀਤ ਸਿੰਘ
ਐਸੋਸੀਏਟ ਸੰਪਾਦਕ: ਡਾ. ਰਾਜਵਿੰਦਰ ਸਿੰਘ ਜੋਗਾ

ਤਸਵੀਰਾਂ : ਜਤਿੰਦਰ ਸਿੰਘ ਲਾਲੀ

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

Website : www.sgpc.net
E-mail : gurdwaragazette@gmail.com
info@sgpc.net
Phone : 0183-255 3956-60, Ext. 254




## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।

ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

*ਪ੍ਰਤੀ ਕਾਪੀ 2/-ਰੁਪਏ*

# ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਫੱਗਣ

* ਕਿਵਾੜ ਖੁੱਲ੍ਹਣ ਦਾ ਸਮਾਂ — ੨-੪੫ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੨-੪੫ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੩-੪੫ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੪-੪੫ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੧੫ ਵਜੇ ਸਵੇਰੇ
* ਪਹਿਲੀ ਅਰਦਾਸ — ੫-੪੫ ਵਜੇ ਸਵੇਰੇ
* ਆਸਾ ਦੀ ਵਾਰ ਦੀ ਸਮਾਪਤੀ — ੬-੪੫ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੬-੪੫ ਤੋਂ ੭-੦੦ ਵਜੇ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੯-੪੫ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੧੦-੦੦ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੧੫ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇੱਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ :*

**ਮੁੱਖ ਸਕੱਤਰ,**

*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*

*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਫਰਵਰੀ ਤੋਂ 15 ਮਾਰਚ ਤਕ ਦੇ ਇਤਿਹਾਸਕ ਦਿਹਾੜੇ

੧੬ ਫਰਵਰੀ ਗੁਰਦੁਆਰਿਆਂ ਦੇ ਪ੍ਰਬੰਧ ਸਬੰਧੀ ਕਾਨੂੰਨੀ ਖਰੜਾ ਬਣਾਉਣ ਲਈ ਅੰਗਰੇਜ਼ ਸਰਕਾਰ ਨੇ ਇੱਕ ਕਮੇਟੀ ਬਣਾਉਣ ਦਾ ਐਲਾਨ ਕੀਤਾ। (੧੬-੨-੧੯੨੧)

੧੭ ਫਰਵਰੀ ਸ੍ਰੀ ਮੁਕਤਸਰ ਸਾਹਿਬ ਦੇ ਗੁਰਦੁਆਰਿਆਂ ਦਾ ਪ੍ਰਬੰਧ ਸਿੱਖਾਂ ਨੇ ਸੰਭਾਲਿਆ। (੧੭-੨-੧੯੨੩)

੧੮ ਫਰਵਰੀ ਗੁਲੇਰ ਦੀ ਜੰਗ ਵਿਚ ਭਾਈ ਲਹਿਣਾ, ਭਾਈ ਸੰਗਤ ਰਾਏ ਤੇ ਭਾਈ ਹਨੂਮੰਤ ਨੇ ਸ਼ਹੀਦੀ ਪ੍ਰਾਪਤ ਕੀਤੀ। (੧੮-੨-੧੬੯੬)

੨੦ ਫਰਵਰੀ ਗੁਰਦੁਆਰਾ ਜਨਮ ਅਸਥਾਨ ਸ੍ਰੀ ਨਨਕਾਣਾ ਸਾਹਿਬ (ਪਾਕਿਸਤਾਨ) ਵਿਖੇ ਮਹੰਤ ਨਰੈਣੂ ਦੇ ਆਦਮੀਆਂ ਨੇ ਗੋਲੀਆਂ ਚਲਾ ਕੇ ੧੫੦ ਦੇ ਕਰੀਬ ਸਿੱਖ ਸ਼ਹੀਦ ਕਰ ਦਿੱਤੇ। ਸ਼ਹੀਦ ਹੋਣ ਵਾਲਿਆਂ ਵਿਚ ਭਾਈ ਲਛਮਣ ਸਿੰਘ ਧਾਰੋਵਾਲੀ, ਭਾਈ ਦਲੀਪ ਸਿੰਘ, ਭਾਈ ਵਰਿਆਮ ਸਿੰਘ ਆਦਿ ਸ਼ਾਮਲ ਸਨ। (੨੦-੨-੧੯੨੧)

੨੧ ਫਰਵਰੀ (ੳ) ਸਰਕਾਰ ਨੇ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਦਾ ਪ੍ਰਬੰਧ ਸਿੱਖਾਂ ਨੂੰ ਸੌਂਪ ਦਿੱਤਾ। (੨੧-੨-੧੯੨੧)

(ਅ) ਜੈਤੋ ਵਿਖੇ ਪੁਲਿਸ ਫੋਰਸ ਵੱਲੋਂ ਸ਼ਹੀਦੀ ਜਥੇ 'ਤੇ ਕੀਤੀ ਫਾਇਰਿੰਗ ਦੌਰਾਨ ਲੱਗਭਗ ੧੦੦ ਸਿੰਘ ਸ਼ਹੀਦ ਹੋ ਗਏ ਅਤੇ ੨੦੦ ਦੇ ਕਰੀਬ ਜ਼ਖ਼ਮੀ ਹੋ ਗਏ। (੨੧-੨-੧੯੨੪)

(ੲ) ਕਨੇਡੀਅਨ ਸ਼ਹੀਦੀ ਜਥੇ ਨੇ ਆਪਣੇ ਆਪ ਨੂੰ ਜੈਤੋ ਵਿਖੇ ਗ੍ਰਿਫ਼ਤਾਰੀ ਲਈ ਪੇਸ਼ ਕੀਤਾ। (੨੧-੨-੧੯੨੫)

੨੫ ਫਰਵਰੀ ਸਾਹਿਬਜ਼ਾਦਾ ਬਾਬਾ ਫ਼ਤਹਿ ਸਿੰਘ ਜੀ ਦਾ ਸ੍ਰੀ ਅਨੰਦਪੁਰ ਸਾਹਿਬ ਵਿਖੇ ਜਨਮ ਹੋਇਆ। (੨੫-੨-੧੬੯੯)

੨੭ ਫਰਵਰੀ ਅੰਗਰੇਜ਼ ਹਕੂਮਤ ਨੇ ੬ ਬੱਬਰ ਅਕਾਲੀ ਲਾਹੌਰ ਜੇਲ੍ਹ ਵਿਚ ਫਾਹੇ ਲਾ ਕੇ ਸ਼ਹੀਦ ਕਰ ਦਿੱਤੇ। (੨੭-੨-੧੯੨੬)

੩ ਮਾਰਚ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਜੋਤੀ-ਜੋਤਿ ਸਮਾਏ। (੩-੩-੧੬੪੪)

੫ ਮਾਰਚ ਖ਼ਾਲਸਾ ਕਾਲਜ ਅੰਮ੍ਰਿਤਸਰ ਦੀ ਸਥਾਪਨਾ ਕੀਤੀ ਗਈ। (੫-੩-੧੮੯੨)

੬ ਮਾਰਚ ੧੯੮ ਸਿੱਖ ਕੈਦੀ ਜੋਧਪੁਰ ਦੀ ਜੇਲ੍ਹ ਤੋਂ ਰਿਹਾਅ ਹੋਏ। (੬-੩-੧੯੮੯)

੯ ਮਾਰਚ (ੳ) ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਡਮੇਲੀ (ਕਪੂਰਥਲੇ) ਪਹੁੰਚੇ। (੯-੩-੧੬੩੮)

(ਅ) ਸਿੱਖਾਂ ਅਤੇ ਅੰਗਰੇਜ਼ਾਂ ਦਰਮਿਆਨ ਸੰਧੀ ਹੋਈ। (੯-੩-੧੮੪੬)

੧੦ ਮਾਰਚ ਸੂਬਾ ਲਾਹੌਰ ਦੇ ਮੁਗ਼ਲੀਆ ਸੈਨਾਪਤੀ ਲਖਪਤ ਰਾਏ ਨੇ ਇੱਕ ਹਜ਼ਾਰ ਤੋਂ ਵੱਧ ਸਿੱਖ ਕਤਲ ਕਰਵਾ ਦਿੱਤੇ, ਭਾਈ ਸੁਬੇਗ ਸਿੰਘ ਅਤੇ ਭਾਈ ਸ਼ਾਹਬਾਜ ਸਿੰਘ ਨੂੰ ਚਰਖੜੀਆਂ 'ਤੇ ਚਾੜ੍ਹ ਕੇ ਸ਼ਹੀਦ ਕੀਤਾ ਗਿਆ । (੧੦-੩-੧੭੪੬)

| | |
|---|---|
| ੧੧ ਮਾਰਚ | ਸਿੱਖ ਫ਼ੌਜਾਂ ਨੇ ਸ. ਜੱਸਾ ਸਿੰਘ ਆਹਲੂਵਾਲੀਆ, ਬਾਬਾ ਬਘੇਲ ਸਿੰਘ ਤੇ ਸ. ਜੱਸਾ ਸਿੰਘ ਰਾਮਗੜ੍ਹੀਆ ਦੀ ਅਗਵਾਈ ਵਿਚ ਦਿੱਲੀ ਵਿਖੇ ਲਾਲ ਕਿਲ੍ਹੇ 'ਤੇ ਕੇਸਰੀ ਨਿਸ਼ਾਨ ਲਹਿਰਾਇਆ। (੧੧-੩-੧੭੮੩) |
| ੧੨ ਮਾਰਚ | ਸ. ਊਧਮ ਸਿੰਘ ਸੁਨਾਮ ਨੇ ਜਲ੍ਹਿਆਂ ਵਾਲਾ ਬਾਗ਼, ਸ੍ਰੀ ਅੰਮ੍ਰਿਤਸਰ ਦੇ ਸਾਕੇ ੧੩-੪-੧੯੧੯ ਦੇ ਦੋਸ਼ੀ ਪੰਜਾਬ ਦੇ ਸਾਬਕਾ ਗਵਰਨਰ ਮਾਈਕਲ ਉਡਵਾਇਰ ਨੂੰ ਲੰਡਨ ਵਿਖੇ ਗੋਲੀਆਂ ਮਾਰ ਕੇ ਬਦਲਾ ਲਿਆ। (੧੨-੩-੧੯੪੦) |
| ੧੪ ਮਾਰਚ | ਜਥੇਦਾਰ ਅਕਾਲੀ ਬਾਬਾ ਫੂਲਾ ਸਿੰਘ ਸ਼ਹੀਦ ਹੋਏ । (੧੪-੩-੧੮੨੨) |

# ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਗੁਰਦੁਆਰਿਆਂ ਵਿਚ ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗਾਂ ਲੱਗਣ ਦੀਆਂ ਦੁੱਖਦਾਈ ਘਟਨਾਵਾਂ ਕਾਰਨ ਹੋਰ ਨੁਕਸਾਨ ਦੇ ਨਾਲ-ਨਾਲ ਕਈ ਵਾਰ ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਵੀ ਅਗਨ ਭੇਟ ਹੋ ਜਾਂਦੇ ਹਨ। ਗੁਰਦੁਆਰਿਆਂ ਵਿਚ ਸ਼ਰਧਾ-ਵੱਸ ਕਈ ਤਰ੍ਹਾਂ ਦੇ ਸਜਾਵਟੀ ਲੈਂਪ, ਬਿਜਲੀ ਦੀਆਂ ਲੜੀਆਂ ਆਦਿ ਲਗਾਈਆਂ ਜਾਂਦੀਆਂ ਹਨ, ਜਿਨ੍ਹਾਂ ਦੀਆਂ ਤਾਰਾਂ ਦੇ ਜੋੜ ਉਚਿਤ ਢੰਗ ਨਾਲ ਨਹੀਂ ਲਗਾਏ ਜਾਂਦੇ। ਸਰਕਟ ਸ਼ਾਰਟ ਹੋਣ ਕਾਰਨ ਜਦ ਕੋਈ ਦੁੱਖਦਾਈ ਘਟਨਾ ਵਾਪਰ ਜਾਂਦੀ ਹੈ ਤਾਂ ਬੇਵੱਸੀ ਜ਼ਾਹਿਰ ਕਰ ਕੇ ਛੁਟਕਾਰਾ ਪਾਉਣ ਦਾ ਯਤਨ ਕੀਤਾ ਜਾਂਦਾ ਹੈ ਜਾਂ ਫਿਰ ਕਈ ਵਾਰ ਅਣਗਹਿਲੀ ਨੂੰ ਛੁਪਾਉਣ ਲਈ ਕਿਸੇ ਨਾ ਕਿਸੇ 'ਤੇ ਸ਼ੱਕ ਦੀ ਸੂਈ ਟਿਕਾ ਦਿੱਤੀ ਜਾਂਦੀ ਹੈ, ਜੋ ਉਚਿਤ ਨਹੀਂ। ਗੁਰੂ-ਘਰਾਂ ਦੇ ਪ੍ਰਬੰਧਕਾਂ ਨੂੰ ਨਿਮਰਤਾ ਪੂਰਵਕ ਅਪੀਲ ਕੀਤੀ ਜਾਂਦੀ ਹੈ ਕਿ ਗੁਰਦੁਆਰਾ ਸਾਹਿਬ ਅੰਦਰ ਏ.ਸੀ., ਕੂਲਰ, ਪੱਖੇ, ਲਾਈਟਾਂ, ਧੂਫ, ਦੀਵਾ-ਬੱਤੀ ਆਦਿ ਤਦ ਤੱਕ ਹੀ ਜਾਰੀ ਰੱਖਣਾ ਚਾਹੀਦਾ ਹੈ ਜਦ ਤਕ ਕੋਈ ਨਿਗਰਾਨੀ ਵਾਲਾ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਜਾਂ ਬਾਹਰ ਜਾਣ ਸਮੇਂ ਬਿਜਲਈ ਉਪਕਰਣ, ਧੂਫ, ਦੀਵਾਬੱਤੀ ਬੰਦ ਕਰਕੇ ਜਾਣਾ ਚਾਹੀਦਾ ਹੈ। ਗੁਰਦੁਆਰੇ ਅੰਦਰ ਬਿਜਲੀ ਦੀਆਂ ਤਾਰਾਂ ਸਮੇਤ ਸਮੁੱਚੀ ਫਿਟਿੰਗ ਆਦਿ ਉਚਿਤ ਢੰਗ ਨਾਲ ਕੀਤੀ ਜਾਵੇ। ਸੁਖ-ਆਸਣ ਵਾਲੇ ਪਲੰਘ ਨਾਲ ਬਿਜਲੀ ਦੇ ਬੱਲਬ, ਪੱਖੇ ਜਾਂ ਹੋਰ ਕਿਸੇ ਯੰਤਰ ਦੀ ਫਿਟਿੰਗ ਨਾ ਕੀਤੀ ਜਾਵੇ। ਜ਼ਿਆਦਾ ਗਰਮੀ, ਤੇਜ਼ ਹਵਾਵਾਂ ਅਤੇ ਹਨ੍ਹੇਰੀਆਂ ਆਦਿ ਚੱਲਣ ਸਮੇਂ ਅਕਸਰ ਤਾਰਾਂ ਸ਼ਾਰਟ ਹੋਣ ਦਾ ਡਰ ਬਣਿਆ ਰਹਿੰਦਾ ਹੈ। ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕ, ਗ੍ਰੰਥੀ ਸਿੰਘ ਅਤੇ ਸੇਵਾਦਾਰ ਉਪਰੋਕਤ ਦਿੱਤੇ ਸੁਝਾਵਾਂ ਨੂੰ ਅਮਲ 'ਚ ਲਿਆ ਕੇ ਗੁਰੂ ਸਾਹਿਬ ਦੇ ਅਦਬ-ਸਤਿਕਾਰ ਨੂੰ ਯਕੀਨੀ ਬਣਾਉਣ।

**ਸਕੱਤਰ,**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

**ਗੁਰਬਾਣੀ ਵਿਚਾਰ:**

# ਫਲਗੁਣਿ ਅਨੰਦ ਉਪਾਰਜਨਾ...

*ਫਲਗੁਣਿ ਅਨੰਦ ਉਪਾਰਜਨਾ ਹਰਿ ਸਜਣ ਪ੍ਰਗਟੇ ਆਇ॥*
*ਸੰਤ ਸਹਾਈ ਰਾਮ ਕੇ ਕਰਿ ਕਿਰਪਾ ਦੀਆ ਮਿਲਾਇ॥*
*ਸੇਜ ਸੁਹਾਵੀ ਸਰਬ ਸੁਖ ਹੁਣਿ ਦੁਖਾ ਨਾਹੀ ਜਾਇ॥*
*ਇਛ ਪੁਨੀ ਵਡਭਾਗਣੀ ਵਰੁ ਪਾਇਆ ਹਰਿ ਰਾਇ॥*
*ਮਿਲਿ ਸਹੀਆ ਮੰਗਲੁ ਗਾਵਹੀ ਗੀਤ ਗੋਵਿੰਦ ਅਲਾਇ॥*
*ਹਰਿ ਜੇਹਾ ਅਵਰੁ ਨ ਦਿਸਈ ਕੋਈ ਦੂਜਾ ਲਵੈ ਨ ਲਾਇ॥*
*ਹਲਤੁ ਪਲਤੁ ਸਵਾਰਿਓਨੁ ਨਿਹਚਲ ਦਿਤੀਅਨੁ ਜਾਇ॥*
*ਸੰਸਾਰ ਸਾਗਰ ਤੇ ਰਖਿਅਨੁ ਬਹੁੜਿ ਨ ਜਨਮੈ ਧਾਇ॥*
*ਜਿਹਵਾ ਏਕ ਅਨੇਕ ਗੁਣ ਤਰੇ ਨਾਨਕ ਚਰਣੀ ਪਾਇ॥*
*ਫਲਗੁਣਿ ਨਿਤ ਸਲਾਹੀਐ ਜਿਸ ਨੋ ਤਿਲੁ ਨ ਤਮਾਇ॥੧੩॥*

ਸਿਆਲੀ ਰੁੱਤ ਦੀ ਕਰੜੀ ਸਰਦੀ ਪਿੱਛੋਂ ਬਹਾਰ ਫਿਰਨ 'ਤੇ ਫੱਗਣ ਦੇ ਮਹੀਨੇ ਵਿਚ ਲੋਕ ਹੋਲੀਆਂ ਦੇ ਰੰਗ-ਤਮਾਸ਼ਿਆਂ ਰਾਹੀਂ ਖ਼ੁਸ਼ੀਆਂ ਮਨਾਉਂਦੇ ਹਨ, ਪਰ ਫੱਗਣ ਵਿਚ (ਉਨ੍ਹਾਂ ਜੀਵ-ਇਸਤਰੀਆਂ ਦੇ ਅੰਦਰ) ਆਤਮਿਕ ਆਨੰਦ ਪੈਦਾ ਹੁੰਦਾ ਹੈ, ਜਿਨ੍ਹਾਂ ਦੇ ਹਿਰਦੇ ਵਿਚ ਸੱਜਣ-ਹਰੀ ਪਰਤੱਖ ਆ ਵੱਸਦਾ ਹੈ, ਪਰਮਾਤਮਾ ਨਾਲ ਮਿਲਣ ਵਿਚ ਸਹਾਇਤਾ ਕਰਨ ਵਾਲੇ ਸੰਤ-ਜਨ ਮਿਹਰ ਕਰਕੇ ਉਨ੍ਹਾਂ ਨੂੰ ਪ੍ਰਭੂ ਨਾਲ ਜੋੜ ਦਿੰਦੇ ਹਨ, ਉਨ੍ਹਾਂ ਦਾ ਹਿਰਦਾ (ਸੇਜ) ਸੁੰਦਰ ਬਣ ਜਾਂਦਾ ਹੈ, ਉਨ੍ਹਾਂ ਨੂੰ ਸਾਰੇ ਹੀ ਸੁਖ ਪ੍ਰਾਪਤ ਹੋ ਜਾਂਦੇ ਹਨ, ਫਿਰ ਦੁੱਖਾਂ ਲਈ (ਉਨ੍ਹਾਂ ਦੇ ਹਿਰਦੇ ਵਿਚ) ਕਿਤੇ ਰਤਾ ਥਾਂ ਨਹੀਂ ਰਹਿ ਜਾਂਦੀ । ਉਨ੍ਹਾਂ ਜੀਵ-ਇਸਤਰੀਆਂ ਦੀ ਮਨੋ-ਕਾਮਨਾ ਪੂਰੀ ਹੋ ਜਾਂਦੀ ਹੈ, ਜਦੋਂ ਉਨ੍ਹਾਂ ਨੂੰ ਹਰੀ-ਪ੍ਰਭੂ ਖਸਮ ਮਿਲ ਪੈਂਦਾ ਹੈ, ਉਹ ਸਤਸੰਗੀ ਸਹੇਲੀਆਂ ਨਾਲ ਰਲ਼ ਕੇ ਗੋਵਿੰਦ ਦੀ ਸਿਫ਼ਤਿ-ਸਾਲਾਹ ਦੇ ਗੀਤ ਅਲਾਪ ਕੇ ਆਤਮਿਕ ਆਨੰਦ ਪੈਦਾ ਕਰਨ ਵਾਲੀ ਗੁਰਬਾਣੀ ਗਾਂਦੀਆਂ ਹਨ। ਪਰਮਾਤਮਾ ਵਰਗਾ ਕੋਈ ਹੋਰ, ਉਸ ਦੀ ਬਰਾਬਰੀ ਕਰ ਸਕਣ ਵਾਲਾ ਕੋਈ ਦੂਜਾ ਉਨ੍ਹਾਂ ਨੂੰ ਕਿਤੇ ਦਿੱਸਦਾ ਹੀ ਨਹੀਂ।

ਉਸ ਪਰਮਾਤਮਾ ਨੇ (ਉਨ੍ਹਾਂ ਸਤ-ਸੰਗੀਆਂ ਦਾ) ਲੋਕ-ਪਰਲੋਕ ਸਵਾਰ ਦਿੱਤਾ ਹੈ, ਉਨ੍ਹਾਂ ਨੂੰ (ਆਪਣੇ ਚਰਨਾਂ ਵਿਚ ਲਿਵ-ਲੀਨਤਾ ਵਾਲੀ) ਐਸੀ ਥਾਂ ਬਖ਼ਸ਼ੀ ਹੈ, ਜੋ ਕਦੇ ਡੋਲਦੀ ਹੀ ਨਹੀਂ। ਪਰਮਾਤਮਾ ਨੇ ਸੰਸਾਰ-ਸਮੁੰਦਰ ਤੋਂ ਉਨ੍ਹਾਂ ਨੂੰ (ਹੱਥ ਦੇ ਕੇ) ਰੱਖ ਲਿਆ ਹੈ, ਜਨਮਾਂ ਦੇ ਗੇੜ ਵਿਚ ਮੁੜ ਉਨ੍ਹਾਂ ਦੀ ਦੌੜ-ਭੱਜ ਨਹੀਂ ਹੁੰਦੀ।

ਹੇ ਨਾਨਕ! (ਆਖ-) ਸਾਡੀ ਇਕ ਜੀਭ ਹੈ, ਪ੍ਰਭੂ ਦੇ ਅਨੇਕਾਂ ਹੀ ਗੁਣ ਹਨ (ਅਸੀਂ ਉਨ੍ਹਾਂ ਨੂੰ ਬਿਆਨ ਕਰਨ ਜੋਗੇ ਨਹੀਂ ਹਾਂ, ਪਰ) ਜਿਹੜੇ ਜੀਵ ਉਸ ਦੀ ਚਰਨੀਂ ਪੈਂਦੇ ਹਨ, (ਉਸ ਦਾ ਆਸਰਾ ਤੱਕਦੇ ਹਨ) ਉਹ (ਸੰਸਾਰ-ਸਮੁੰਦਰ ਤੋਂ) ਤਰ ਜਾਂਦੇ ਹਨ।

ਫੱਗਣ ਦੇ ਮਹੀਨੇ ਵਿਚ (ਹੋਲੀਆਂ ਆਦਿ ਵਿੱਚੋਂ ਅਨੰਦ ਲੱਭਣ ਦੇ ਥਾਂ) ਸਦਾ ਉਸ ਪਰਮਾਤਮਾ ਦੀ ਸਿਫ਼ਤਿ-ਸਾਲਾਹ ਕਰਨੀ ਚਾਹੀਦੀ ਹੈ, ਜਿਸ ਨੂੰ (ਆਪਣੀ ਵਡਿਆਈ ਕਰਵਾਉਣ ਦਾ) ਰਤਾ-ਭਰ ਭੀ ਲਾਲਚ ਨਹੀਂ ਹੈ (ਇਸ ਵਿਚ ਸਾਡਾ ਹੀ ਭਲਾ ਹੈ) ॥੧੩॥ ■

*ਸੰਪਾਦਕੀ...*

# ਬੇਗਮ ਪੁਰੇ ਦੇ ਵਾਸੀ: ਭਗਤ ਰਵਿਦਾਸ ਜੀ

ਉਤਰੀ ਭਾਰਤ ਖਾਸ ਕਰਕੇ ਪੰਜਾਬ ਜਿੱਥੇ ਗੁਰੂਆਂ, ਪੀਰਾਂ ਦੀ ਧਰਤੀ ਹੈ, ਉੱਥੇ ਦੱਖਣੀ ਭਾਰਤ ਵੀ ਸੰਤ ਤੇ ਭਗਤ ਪਰੰਪਰਾ ਦੀ ਜਨਮ ਭੂਮੀ ਮੰਨੀ ਜਾਂਦੀ ਹੈ। ਦੱਖਣੀ ਭਾਰਤ ਵਿਚ ਅਨੇਕਾਂ ਸੰਤਾਂ ਤੇ ਭਗਤਾਂ ਦਾ ਜਨਮ ਹੋਇਆ ਅਤੇ ਉਨ੍ਹਾਂ ਨੇ ਪਰਮਾਤਮਾ ਦੀ ਭਗਤੀ ਤੇ ਮਾਨਵਵਾਦੀ ਸਿਧਾਂਤਾਂ ਦਾ ਪ੍ਰਚਾਰ ਤੇ ਪ੍ਰਸਾਰ ਕੀਤਾ।

ਭਾਰਤ ਵਿਚ ਬਹੁਤ ਸਾਰੇ ਭਗਤ ਹੋਏ ਹਨ। ਭਗਤ ਪਰੰਪਰਾ ਦੀ ਲੜੀ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਦਰਜ ਪਾਵਨ ਬਾਣੀ ਦੇ ਸੰਗ੍ਰਹਿ ਅਨੁਸਾਰ ਪ੍ਰਥਮ ਸਥਾਨ ਭਗਤ ਕਬੀਰ ਜੀ ਨੂੰ, ਦੂਜਾ ਭਗਤ ਨਾਮਦੇਵ ਜੀ ਅਤੇ ਤੀਜਾ ਭਗਤ ਰਵਿਦਾਸ ਜੀ ਨੂੰ ਹੈ। ਭਗਤ ਰਵਿਦਾਸ ਜੀ ਅਖੌਤੀ ਚਮਾਰ ਜਾਤੀ ਨਾਲ ਸੰਬੰਧ ਰੱਖਦੇ ਸਨ। ਇਹ ਉਹ ਭਿਆਨਕ ਸਮਾਂ ਸੀ ਜਦੋਂ ਸ਼ੂਦਰ ਅਤੇ ਹੋਰ ਨੀਵੀਆਂ ਜਾਤਾਂ ਦੇ ਲੋਕਾਂ ਨੂੰ ਰੂਹਾਨੀ ਜਾਂ ਅਧਿਆਤਮਕ ਮਾਰਗ ਵੱਲ ਜਾਣਾ ਤਾਂ ਕੀ, ਇਸ ਬਾਰੇ ਗੱਲ ਕਰਨ ਦੀ ਵੀ ਆਗਿਆ ਨਹੀਂ ਸੀ, ਕਿਉਂਕਿ ਧਰਮ ਨੂੰ ਬ੍ਰਾਹਮਣਾਂ ਨੇ ਹੀ ਆਪਣੀ ਜਗੀਰ ਬਣਾਇਆ ਹੋਇਆ ਸੀ। ਇਸ ਦੀ ਉਲੰਘਣਾ ਕਰਨ ਦਾ ਦੰਡ ਕੇਵਲ ਤੇ ਕੇਵਲ ਮੌਤ ਸੀ। ਜਿਸ ਦੀ ਉਦਾਹਰਨ ਸ਼ੰਬੂਕ (ਇਕ ਸ਼ੂਦਰ ਜਾਤੀ ਵਿਚੋਂ) ਵਰਗੇ ਮਹਾਂਪੁਰਸ਼ ਦੁਆਰਾ ਜੰਗਲ ਵਿਚ ਲੁਕ-ਛੁਪ ਕੇ ਪ੍ਰਭੂ ਦੀ ਬੰਦਗੀ (ਭਗਤੀ) ਕਰਨ ਬਦਲੇ, ਉਸ ਦਾ ਸਿਰ ਵੱਢ ਦਿੱਤਾ ਗਿਆ ਸੀ। ਸਮੇਂ ਦੇ ਬਦਲਾਉ ਨਾਲ ਭਾਵੇਂ ਅਜਿਹੀ ਹੋਰ ਕੋਈ ਘਟਨਾ ਨਹੀਂ ਵਾਪਰੀ, ਪਰ ਫਿਰ ਵੀ ਇਨ੍ਹਾਂ (ਸ਼ੂਦਰਾਂ) ਦੀ ਹਾਲਤ ਧਾਰਮਿਕ, ਸਮਾਜਿਕ, ਆਰਥਿਕ, ਰਾਜਨੀਤਿਕ ਤੇ ਸੱਭਿਆਚਾਰਕ ਪੱਖੋਂ ਸੰਤੋਖਜਨਕ ਨਹੀਂ ਸੀ। ਜਦੋਂ ਰਾਜਸੀ ਸੱਤਾ ਹੱਥਾਂ ਵਿਚ ਹੋਵੇ ਤੇ ਬਹੁ-ਈਸ਼ਵਰਵਾਦੀ ਧਰਮ ਦੀ ਉੱਚ-ਸ਼੍ਰੇਣੀ ਦਾ ਬੋਲ-ਬਾਲਾ ਹੋਵੇ, ਤਾਂ ਇੱਕ ਪਰਮਾਤਮਾ ਦਾ ਸੰਦੇਸ਼ ਦੇਣਾ ਬਿਖਮ ਕਾਰਜ ਹੁੰਦਾ ਹੈ। ਪਰ ਭਗਤ ਰਵਿਦਾਸ ਜੀ ਨੇ ਅਜਿਹੇ ਸਮੇਂ ਵਿੱਚ ਇੱਕ ਪਰਮਾਤਮਾ ਦੇ ਸਿਮਰਨ ਕਰਨ ਦਾ ਵਿਚਾਰ ਦ੍ਰਿੜ ਕਰਵਾਇਆ। ਸ਼ੂਦਰਾਂ ਦੀ ਲੰਬੇ ਅਰਸੇ ਦੀ ਦੁਰਦਸ਼ਾ ਤੋਂ ਬਾਅਦ, ਉਨ੍ਹਾਂ ਵਿਚੋਂ ਉਠ ਕੇ ਭਗਤ ਰਵਿਦਾਸ ਜੀ ਨੇ ਅਜਿਹੀ ਪ੍ਰਭੂ ਬੰਦਗੀ ਕੀਤੀ ਕਿ ਉਹ ਅਕਾਸ਼ ਮੰਡਲ ਵਿਚ ਇਕ ਤਾਰੇ ਵਾਂਗੂੰ ਚਮਕੇ। ਭਗਤ ਜੀ ਅਨੁਸਾਰ ਨਾਮ-ਸਿਮਰਨ ਦੇ ਰਾਹੀਂ ਮਨੁੱਖ ਆਵਾਗਵਣ ਦੇ ਬੰਧਨਾਂ ਤੋਂ ਮੁਕਤ ਹੋ ਸਕਦਾ ਹੈ। ਉਨ੍ਹਾਂ ਨੇ ਜਦੋਂ ਆਪਣੇ ਸਮਕਾਲੀ ਸਮਾਜ ਨੂੰ ਪਖੰਡ, ਦੰਭ ਤੇ ਵਿਖਾਵੇ ਦੇ ਕਰਮ-ਕਾਂਡਾਂ ਵਿਚ ਉਲਝੇ ਹੋਏ ਵੇਖਿਆ, ਤਾਂ ਆਪ ਜੀ ਨੇ ਨਿਸ਼ਚਿਤ ਸਦਾਚਾਰਕ ਨਿਯਮਾਂ ਦਾ ਪ੍ਰਚਾਰ ਕੀਤਾ। ਉਨ੍ਹਾਂ ਨੇ ਚਾਰੇ ਵਰਣਾ ਨੂੰ ਪ੍ਰਭੂ ਦੇ ਗਿਆਨ ਤੇ ਧਿਆਨ ਦਾ ਸਾਂਝਾ ਉਪਦੇਸ਼ ਦਿੱਤਾ। ਭਾਈ ਗੁਰਦਾਸ ਜੀ ਨੇ ਦਸਵੀਂ ਵਾਰ ਵਿਚ ਭਗਤ ਰਵਿਦਾਸ ਜੀ ਬਾਰੇ ਵਿਸ਼ੇਸ਼ ਜ਼ਿਕਰ ਕੀਤਾ ਹੈ- 'ਭਗਤੁ ਭਗਤੁ ਜਗਿ ਵਜਿਆ ਚਹੁ ਚਕਾਂ ਦੇ ਵਿਚਿ ਚਮਿਰੇਟਾ॥ ਪਾਣ੍ਹਾ ਗੰਢੈ ਰਾਹ ਵਿਚਿ ਕੁਲਾ ਧਰਮ ਢੋਇ ਢੋਰ ਸਮੇਟਾ॥ ਜਿਉ ਕਰਿ ਮੈਲੈ ਚੀਥੜੈ ਹੀਰਾ ਲਾਲੁ ਅਮੋਲੁ ਪਲੇਟਾ॥ ਚਹੁੰ ਵਰਨਾ ਉਪਦੇਸਦਾ ਗਿਆਨ ਧਿਆਨੁ ਕਰਿ ਭਗਤਿ ਸਹੇਟਾ॥

ਭਗਤ ਰਵਿਦਾਸ ਜੀ ਨਿਰਭੈ, ਨਿਰਵੈਰ, ਮਾਨਵਵਾਦੀ ਵਿਚਾਰਾਂ ਵਾਲੀ ਸ਼ਖ਼ਸੀਅਤ ਸਨ, ਜੋ ਹਰ ਪ੍ਰਕਾਰ ਦੀ ਹੀਣ ਭਾਵਨਾ ਤੋਂ ਮੁਕਤ ਹੋ ਕੇ ਜੀਵਨ ਦੇ ਕਰਮ ਖੇਤਰ ਵਿਚ ਵਿਚਰਦੇ ਹੋਏ ਇਕ ਅਕਾਲ ਪੁਰਖ ਤੋਂ ਬਿਨਾਂ ਹੋਰ ਕਿਸੇ ਦਾ ਭੈਅ ਨਹੀਂ ਸਨ ਮੰਨਦੇ। ਆਪ ਜੀ ਨੇ ੧੬ ਰਾਗਾਂ ਵਿਚ ੪੦ ਸ਼ਬਦ ਉਚਾਰਨ ਕੀਤੇ, ਜੋ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਦਰਜ ਹਨ। ਇਸ ਤੋਂ ਇਲਾਵਾ ਉਨ੍ਹਾਂ ਦੀ

ਹੋਰ ਬਾਣੀ ਵੀ ਲਿਖੀ ਮੰਨੀ ਜਾਂਦੀ ਹੈ। ਆਪ ਜੀ ਦੀ ਬਾਣੀ ਧਾਰਮਿਕ, ਸਮਾਜਿਕ, ਆਰਥਿਕ, ਰਾਜਨੀਤਿਕ ਤੇ ਸਦਾਚਾਰਕ ਪੱਖ ਤੋਂ ਨਿਘਰ ਚੁੱਕੇ ਲੋਕਾਂ ਨੂੰ ਨੈਤਿਕ-ਕਦਰਾਂ ਕੀਮਤਾਂ ਤੋਂ ਜਾਣੂੰ ਕਰਵਾਉਂਦੀ ਹੋਈ ਸਰਬ ਲੋਕਾਈ ਨੂੰ ਕਲਿਆਣਕਾਰੀ ਸੰਦੇਸ਼ ਦਿੰਦੀ ਹੈ। ਕਿਸੇ ਵੀ ਗੁਰੂ, ਸੰਤ, ਮਹਾਂਪੁਰਸ਼ ਜਾਂ ਭਗਤ ਦੀ ਵਿਚਾਰਧਾਰਾ ਨੂੰ ਸੀਮਿਤ ਵਿਸ਼ਿਆਂ ਵਿਚ ਬਿਆਨ ਨਹੀਂ ਕੀਤਾ ਜਾ ਸਕਦਾ, ਕਿਉਂਕਿ ਉਨ੍ਹਾਂ ਦੀ ਸੋਚ ਤੇ ਵਿਚਾਰਧਾਰਾ ਦਾ ਘੇਰਾ ਬਹੁਤ ਵਿਸ਼ਾਲ ਹੁੰਦਾ ਹੈ। ਭਗਤ ਰਵਿਦਾਸ ਜੀ ਦੀ ਬਾਣੀ ਵਿਚ ਇੱਕ ਪਰਮਾਤਮਾ ਜੋ ਸਰਬ ਵਿਆਪਕ ਹੈ, ਪ੍ਰਭੂ ਸਿਮਰਨ, ਪ੍ਰੇਮਾ ਭਗਤੀ, ਜਾਤ-ਪਾਤ, ਮੂਰਤੀ ਪੂਜਾ ਦਾ ਖੰਡਨ, ਸੱਚੀ ਕਿਰਤ, ਨਾਸ਼ਮਾਨਤਾ ਅਤੇ ਆਦਸ਼ਕ ਸਮਾਜ ਸਿਰਜਣਾ ਆਦਿ ਵਿਸ਼ਿਆਂ ਦਾ ਪ੍ਰਮੁੱਖ ਰੂਪ ਵਿਚ ਜ਼ਿਕਰ ਮਿਲਦਾ ਹੈ।

ਭਗਤ ਜੀ ਅਨੁਸਾਰ ਪਰਮਾਤਮਾ ਸਾਰਿਆਂ ਵਿਚ ਇੱਕ ਰਸ ਵਿਆਪਕ ਹੈ, ਸਭ ਘਟਾਂ ਵਿਚ ਆਪ ਹੀ ਬੈਠਾ ਜਗਤ ਦੇ ਰੰਗ ਮਾਣ ਰਿਹਾ ਹੈ। ਉਹ ਸਾਰੇ ਸਰੀਰਾਂ ਵਿਚ ਬੈਠਾ ਹੋਇਆ ਆਪ ਹੀ ਰਿਜ਼ਕ ਦੇ ਆਹਰ ਪੈਦਾ ਕਰ ਰਿਹਾ ਹੈ। ਪਰ ਮਨੁੱਖ ਇਸ ਸੰਸਾਰ ਵਿਚ ਦੂਜਿਆਂ ਦਾ ਸਹਾਰਾ ਲੱਭਦਾ ਫਿਰਦਾ ਹੈ। ਸਾਰਾ ਜਗ ਮੈਂ/ਮੇਰੀ ਵਿਚ ਲੱਗਿਆ ਹੋਇਆ ਹੈ ਅਤੇ ਜਾਇਦਾਦ ਖਾਤਰ ਸਾਕ-ਸੰਬੰਧੀਆਂ ਤਕ ਨੂੰ ਲੁੱਟਿਆ ਜਾ ਰਿਹਾ ਹੈ। ਮੈਂ ਉਸ ਪਰਮਾਤਮਾ ਨੂੰ ਸਿਮਰ ਕੇ ਉਸ ਦੇ ਲੜ ਲੱਗ ਕੇ ਤਰ ਗਿਆ ਹਾਂ- *'ਕਹਿ ਰਵਿਦਾਸ ਸਭੈ ਜਗੁ ਲੂਟਿਆ॥ ਹਮ ਤਉ ਏਕ ਰਾਮੁ ਕਹਿ ਛੂਟਿਆ॥'*

ਗੁਰੂ ਨਾਨਕ ਨਾਮ ਲੇਵਾ ਸਿੱਖ ਸੰਗਤਾਂ ਦੁਆਰਾ ਪਿਛਲੇ ਲੰਬੇ ਅਰਸੇ ਤੋਂ ਸਿੱਖ ਪੰਥ ਤੋਂ ਵਿਛੜੇ ਗੁਰ-ਅਸਥਾਨਾਂ ਦੇ ਖੁੱਲ੍ਹੇ ਦਰਸ਼ਨ ਦੀਦਾਰਿਆਂ ਲਈ ਅਰਦਾਸ ਕੀਤੀ ਜਾ ਰਹੀ ਸੀ। ਲੰਬੇ ਸਮੇਂ ਤੋਂ ਭਾਰਤੀ ਸਰਕਾਰ ਦੇ ਮੂੰਹ ਵੱਲ ਵੇਖਣ ਉਪਰੰਤ ਆਖਰਕਾਰ ਸ੍ਰੀ ਗੁਰੂ ਨਾਨਕ ਦੇਵ ਜੀ ਦੇ ੫੫੦ ਸਾਲਾ ਪ੍ਰਕਾਸ਼ ਪੁਰਬ ਦੇ ਸਬੰਧ ਵਿਚ ਭਾਰਤੀ ਸਰਕਾਰ ਨੇ ਗੁਰੂ ਨਾਨਕ ਸਾਹਿਬ ਦੇ ਸਰਬਸਾਂਝੀਵਾਲਤਾ ਦੇ ਸੰਦੇਸ਼ ਨੂੰ ਮੁੱਖ ਰੱਖਦਿਆਂ ਸ੍ਰੀ ਕਰਤਾਪੁਰ ਸਾਹਿਬ ਦਾ ਲਾਂਘਾ ਖੋਲ੍ਹ ਦਿੱਤਾ ਸੀ। ਇਸ ਤੋਂ ਇਲਾਵਾ ਸਿੱਖਾਂ ਦੀ ਵੱਡੀ ਮੰਗ ਲੰਬੇ ਸਮੇਂ ਤੋਂ ਜੇਲ੍ਹਾਂ ਵਿਚ ਬੰਦ ਸਿੱਖ ਕੈਦੀਆਂ ਨੂੰ ਰਿਹਾਅ ਕਰਨ ਦੀ ਉੱਠ ਰਹੀ ਹੈ। ਇਸ ਸਬੰਧੀ ਵੀ ਸਰਕਾਰ ਨੇ ਗੁਰੂ ਨਾਨਕ ਪਾਤਸ਼ਾਹ ਜੀ ਦੇ ਪ੍ਰਕਾਸ਼ ਪੁਰਬ ਮੌਕੇ ਇਨ੍ਹਾਂ ਸਿੰਘਾਂ ਨੂੰ ਰਿਹਾਅ ਕਰਨ/ਕਰਵਾਉਣ ਦਾ ਭਰੋਸਾ ਦਿਵਾਇਆ ਸੀ। ਜਿਸ ਨਾਲ ਸਿੱਖ ਮਨਾਂ ਅੰਦਰ ਇੱਕ ਆਸ ਬੱਝ ਗਈ ਸੀ, ਕਿ ਸ਼ਾਇਦ ਸਰਕਾਰ ਹੁਣ ਸਿੱਖ ਹਿੱਤਾਂ ਦੇ ਕੁਝ ਫੈਸਲੇ ਜ਼ਰੂਰ ਲੈ ਸਕਦੀ ਹੈ। ਪਰ ਸਰਕਾਰ ਦੁਆਰਾ ਇਸ ਭਰੋਸੇ ਨੂੰ ਅਮਲੀ ਰੂਪ ਨਾ ਦੇਣਾ ਵੱਡਾ ਪ੍ਰਸ਼ਨ ਚਿੰਨ੍ਹ ਲਾਉਂਦਾ ਹੈ। ਸਰਕਾਰਾਂ ਸੱਤਾ ਦੇ ਹੰਕਾਰ ਵਿੱਚ ਘੱਟ-ਗਿਣਤੀ ਲੋਕਾਂ ਪ੍ਰਤੀ ਅਨਿਆ ਭਰਿਆ ਵਤੀਰਾ ਅਪਣਾ ਰਹੀਆਂ ਹਨ। ਖਾਸ ਕਰਕੇ ਸਿੱਖਾਂ ਉਪਰ ਜੋ ਲੰਬੇ ਸਮੇਂ ਤੋਂ ਜੇਲ੍ਹਾਂ ਵਿੱਚ ਬੰਦ ਹਨ। ੨੫-੨੫ ਸਾਲ ਜਾਂ ਇਸ ਤੋਂ ਵੀ ਵੱਧ ਸਮੇਂ ਦੀਆਂ ਸ਼ਜਾਵਾਂ ਪੂਰੀਆਂ ਕਰ ਚੁੱਕੇ ਸਿੱਖ ਕੈਦੀਆਂ ਨੂੰ ਅਜੇ ਤਕ ਰਿਹਾਅ ਨਹੀਂ ਕੀਤਾ ਜਾ ਰਿਹਾ। ਉਨ੍ਹਾਂ ਦੇ ਜੀਵਨ ਦਾ ਅੱਧ ਤੋਂ ਵੱਧ ਸਮਾਂ ਜਿੱਥੇ ਇਨਸਾਫ ਦੀ ਉਡੀਕ ਕਰਦਿਆਂ ਤੇ ਦਲੀਲਾਂ-ਅਪੀਲਾਂ ਦੀ ਗੁਹਾਰ ਵਿੱਚ ਲੰਘ ਗਿਆ ਹੈ, ਉੱਥੇ ਉਨ੍ਹਾਂ ਦੇ ਪਰਿਵਾਰਕ ਮੈਂਬਰ ਕਿਸੇ ਦਾ ਪਿਤਾ-ਮਾਤਾ, ਭੈਣ-ਭਰਾ, ਪਤਨੀ, ਧੀ-ਪੁੱਤਰ ਆਦਿ ਆਪਣੇ ਰਿਸ਼ਤੇ ਦੇ ਵਿਛੋੜੇ ਦਾ ਸੰਤਾਪ ਹੰਢਾਅ ਰਹੇ ਹਨ। ਉਨ੍ਹਾਂ ਦੇ ਜੀਵਨ ਦੀ ਭਰਪਾਈ ਕੌਣ ਕਰੇਗਾ? ਇਹ ਕਿਸ ਕਦਰ ਦਾ ਇਨਸਾਫ ਹੈ, ਕਿ ਕੁਝ ਰਾਜਸੀ ਸੱਤਾ ਹਥਿਆਉਣ ਵਾਲੇ ਸਿੱਖਾਂ ਦੇ ਕਾਤਲ ਵੱਡੇ ਵਜ਼ੀਰੀ ਅਹੁਦਿਆਂ 'ਤੇ ਐਸ਼ੋ-ਇਸ਼ਰਤ ਦੀ ਜ਼ਿੰਦਗੀ ਬਤੀਤ ਕਰ ਰਹੇ ਹਨ। ਪਰ ਕੁਝ ਸ਼ਾਜਿਸਾਂ ਦੇ ਕੇਸਾਂ ਅਧੀਨ ਜਾਂ ਹੋਰ ਕੇਸਾਂ ਵਿਚ ਫੜੇ ਗਏ ਸਿੱਖਾਂ ਨੂੰ ਉਮਰ ਭਰ ਦੀਆਂ ਸਜ਼ਾਵਾਂ ਦੇ ਕੇ ਜੇਲ੍ਹਾਂ ਵਿੱਚ ਬੰਦ ਕਰ ਦਿੱਤਾ ਗਿਆ ਹੈ, ਜੋ ਕਿ ਮਿਲੀਆਂ ਸਜ਼ਾਵਾਂ ਵੀ ਹੁਣ ਤਕ ਪੂਰੀਆਂ ਕਰ ਚੁੱਕੇ ਹਨ।

ਸਰਕਾਰ ਲੋਕਾਂ ਦੁਆਰਾ ਲੋਕ ਹਿੱਤਾਂ ਲਈ ਚੁਣੀ ਜਾਂਦੀ ਹੈ, ਜੋ ਮਨੁੱਖੀ ਅਧਿਕਾਰਾਂ ਦੀ ਰੱਖਿਆ ਅਤੇ ਲੋਕ ਭਾਲਈ ਲਈ ਕਾਰਜ ਕਰੇ। ਜਦੋਂ ਇਨਸਾਨੀਅਤ ਨੂੰ ਸ਼ਰਮਸਾਰ ਕਰਨ ਵਾਲੀਆਂ ਘਟਨਾਵਾਂ ਵਾਪਰਦੀਆਂ ਹਨ ਅਤੇ ਸਰਕਾਰਾਂ ਮੂਕ ਦਰਸ਼ਕ ਬਣ ਕੇ ਦੇਖਦੀਆਂ ਰਹਿੰਦੀਆਂ ਹਨ ਤਾਂ ਅਜਿਹੀ ਰਾਜਸੀ ਸੱਤਾ ਲੋਕਤੰਤਰ ਉਪਰ ਕਲੰਕ ਸਾਬਤ ਹੁੰਦੀ ਹੈ। ਕੁਝ ਦਿਨ ਪਹਿਲਾਂ ਭਾਰਤ ਦੀ ਰਾਜਧਾਨੀ ਦਿੱਲੀ ਵਿਖੇ ਇੱਕ ਨੌਜੁਆਨ ਸਿੱਖ ਲੜਕੀ ਨਾਲ ਕੁਝ ਦਰਿੰਦੇ ਲੋਕਾਂ ਵੱਲੋਂ ਦਿਨ-ਦਿਹਾੜੇ ਸ਼ਰ੍ਹੇਆਮ ਸਮੂਹਿਕ ਬਲਾਤਕਾਰ ਕੀਤਾ ਗਿਆ। ਉਸ ਲੜਕੀ ਦਾ ਮੂੰਹ ਕਾਲਾ ਕਰਕੇ ਅਤੇ ਗਲ ਵਿੱਚ ਛਿੱਤਰਾਂ ਦੇ ਹਾਰ ਪਾ ਕੇ ਸ਼ਰ੍ਹੇਆਮ ਦਿੱਲੀ ਦੀਆਂ ਗਲੀਆਂ ਵਿਚ ਘੁੰਮਾਇਆ ਗਿਆ। ਇਸ ਕਰੂਰ ਕਾਰੇ ਨੇ ਸਿੱਖਾਂ ਨੂੰ ੧੯੮੪ ਵਿਚ ਦਿੱਲੀ ਵਿਖੇ ਸਰਕਾਰੀ ਸ਼ਹਿ 'ਤੇ ਹੋਈ ਸਿੱਖਾਂ ਦੀ ਨਸਲਕੁਸ਼ੀ ਨੂੰ ਯਾਦ ਕਰਵਾਇਆ ਹੈ। ਉਦੋਂ ਵੀ ਦਿੱਲੀ ਦੇ ਬਹੁ-ਗਿਣਤੀ ਲੋਕਾਂ ਨੇ ਘੱਟ-ਗਿਣਤੀ ਸਿੱਖ ਇਸਤਰੀਆਂ ਨੂੰ ਇਸੇ ਤਰ੍ਹਾਂ ਦਿਨ-ਦਿਹਾੜੇ ਸ਼ਰ੍ਹੇਆਮ ਨਿਸ਼ਾਨਾ ਬਣਾ ਕੇ ਬੇਪੱਤ ਕੀਤਾ ਸੀ। ਅੱਜ ਵੀ ਭਾਰਤ ਦੀ ਰਾਜਧਾਨੀ ਦਿੱਲੀ ਦੇ ਹਾਲਾਤ ਨਹੀਂ ਬਦਲੇ ਅਤੇ ਅੱਜ ਵੀ ਸਿੱਖਾਂ ਨੂੰ ਸ਼ਰ੍ਹੇਆਮ ਨਿਸ਼ਾਨਾ ਬਣਾਇਆ ਜਾ ਰਿਹਾ ਹੈ। ਸਿੱਖਾਂ ਅੰਦਰ ਸਰਾਕਾਰਾਂ ਪ੍ਰਤੀ ਬੇਭਰੋਸਗੀ ਦਾ ਆਲਮ ਅਜਿਹੀਆਂ ਦਰਦਨਾਕ ਤੇ ਖੌਫਨਾਕ ਘਟਨਾਵਾਂ ਦਾ ਹੀ ਨਤੀਜਾ ਹੈ।

ਇਸ ਅਣਮਨੁੱਖੀ ਕਾਰੇ ਨੂੰ ਅੰਜਾਮ ਦੇਣ ਵਿਚ ਦਿੱਲੀ ਦੇ ਮਰਦਾਂ ਦੇ ਨਾਲ-ਨਾਲ ਇਸਤਰੀਆਂ ਦਾ ਵੱਡਾ ਰੋਲ ਸੀ, ਜਿਸ ਦੀਆਂ ਅਨੇਕਾਂ ਵੀਡੀਓ ਸ਼ੋਸ਼ਲ ਮੀਡੀਆ ਉਪਰ ਮੌਜੂਦ ਹਨ। ਇਸ ਘਟਨਾ ਨੇ ਜਿੱਥੇ ਘੱਟ-ਗਿਣਤੀ ਸਿੱਖਾਂ ਦੀ ਸੁਰੱਖਿਆ ਉਪਰ ਪ੍ਰਸ਼ਨ ਖੜ੍ਹਾ ਕੀਤਾ ਹੈ, ਉਥੇ ਹੀ ਦੇਸ਼ ਅੰਦਰ ਮਰ ਰਹੀ ਇਨਸਾਨੀਅਤ ਵੀ ਬੇਨਕਾਬ ਕੀਤੀ ਹੈ। ਕਿਉਂਕਿ ਇਹ ਕਾਰਾ ਚਿੱਟੇ ਦਿਨ ਸੈਂਕੜੇ ਦਿੱਲੀ ਵਾਸੀਆਂ ਦੇ ਸਾਹਮਣੇ ਵਾਪਰ ਰਿਹਾ ਸੀ ਪਰੰਤੂ ਇੱਕ ਵੀ ਦਿੱਲੀ ਵਾਸੀ ਉਸ ਮਜ਼ਲੂਮ ਸਿੱਖ ਲੜਕੀ ਨੂੰ ਬਚਾਉਣ ਲਈ ਅੱਗੇ ਨਹੀਂ ਆਇਆ ਅਤੇ ਨਾ ਹੀ ਕਿਸੇ ਦਿੱਲੀ ਵਾਸੀ ਨੇ ਪੁਲਿਸ ਨੂੰ ਫੋਨ ਕੀਤਾ ਅਤੇ ਨਾ ਹੀ ਪੀੜ੍ਹਤ ਲੜਕੀ ਦੀ ਭੈਣ ਨੂੰ ਪੁਲਿਸ ਨੂੰ ਫੋਨ ਕਰਨ ਲਈ ਕਿਸੇ ਨੇ ਆਪਣਾ ਮੋਬਾਈਲ ਹੀ ਦਿੱਤਾ।

ਯਹੂਦੀਆਂ ਨੇ ਆਪਣੀ ਨਸਲਕੁਸ਼ੀ ਤੋਂ ਸਬਕ ਲੈਂਦਿਆਂ ਆਪਣੇ ਲੋਕਾਂ ਦੀ ਸੁਰੱਖਿਆ ਲਈ ਬੇਹੱਦ ਮਜ਼ਬੂਤ ਰਾਹ ਅਪਣਾਇਆ ਅਤੇ ਵਿਸ਼ਵ ਪੱਧਰ ਦੀ ਸ਼ਕਤੀ ਬਣ ਕੇ ਉਭਰੇ, ਪਰੰਤੂ ਦੁੱਖ ਦੀ ਗੱਲ ਹੈ ਕਿ ਸਿੱਖਾਂ ਨੇ ੧੯੮੪ ਵਿਚ ਹੋਈ ਸਿੱਖ ਨਸਲਕੁਸ਼ੀ ਤੋਂ ਅਜਿਹਾ ਸਬਕ ਨਹੀਂ ਸਿੱਖਿਆ, ਜਿਸਦੇ ਨਤੀਜੇ ਵਜੋਂ ਸਮੇਂ-ਸਮੇਂ ਗੁਰਦੁਆਰਿਆਂ ਅਤੇ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਉਪਰ ਹਮਲੇ ਹੋ ਰਹੇ ਹਨ।

ਜੇਕਰ ਸਿੱਖਾਂ ਨੇ ਆਪਣੇ ਧਰਮ ਦੀ ਰੱਖਿਆ ਕਰਨੀ ਹੈ ਤਾਂ ਸਮੁੱਚੀ ਕੌਮ ਨੂੰ ਇੱਕ ਮੁੱਖ ਧਾਰਾ ਵਿਚ ਚੱਲਣਾ ਪਵੇਗਾ ਅਤੇ ਉਹ ਮੁੱਖ ਧਾਰਾ ਹੈ 'ਗੁਰਮਤਿ'। ਪੁਰਾਣੇ ਵਿਵਾਦਾਂ ਨੂੰ ਇੱਕ ਪਾਸੇ ਰੱਖ ਕੇ ਕੌਮ ਦੀ ਸਰੁੱਖਿਆ, ਇੱਕਜੁਟਤਾ ਅਤੇ ਆਪਸੀ ਸਾਂਝ ਨੂੰ ਵਧਾ ਕੇ ਕੌਮ ਦੇ ਬਹੁਪੱਖੀ ਵਿਕਾਸ ਲਈ ਕਾਰਜਸ਼ੀਲ ਹੋਣਾ ਪਵੇਗਾ। ਸਿੱਖ ਕੌਮ ਦੂਜਿਆਂ ਨੂੰ ਇਨਸਾਫ ਦੇਣ ਵਾਲਾ ਸਿਰਲੱਥ ਯੋਧਿਆਂ ਦਾ ਪੰਥ ਹੈ ਜਿਸ ਦੀ ਅਧਾਰਸ਼ਿਲਾ ਸਿੱਖ ਗੁਰੂ ਸਾਹਿਬਾਨ ਨੇ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਨੂੰ ਬਣਾਇਆ ਹੈ। ਅੱਜ ਬਹੁਤ ਸਾਰੇ ਗਰੀਬ ਸਿੱਖ ਆਪਣੀ ਰੋਜ਼ੀ-ਰੋਟੀ ਕਮਾਉਣ ਲਈ ਤਰਸਯੋਗ ਹਾਲਾਤਾਂ ਵਿਚ ਜੀਵਨ ਜਿਉ ਰਹੇ ਹਨ, ਉਨ੍ਹਾਂ ਦੀ ਅਜਿਹੀ ਹਾਲਤ ਦਾ ਫਾਇਦਾ ਚੁੱਕ ਕੇ ਦੂਜਿਆਂ ਵੱਲੋਂ ਉਨ੍ਹਾਂ ਨੂੰ ਜਿੱਥੇ ਗੁੰਮਰਾਹ ਕੀਤਾ ਜਾਂਦਾ ਹੈ, ਉਥੇ ਹੀ ਉਨ੍ਹਾਂ ਨਾਲ ਨੀਵੇਂ ਦਰਜੇ ਦੀਆਂ ਧੱਕੇਸ਼ਾਹੀਆਂ ਵੀ ਕੀਤੀਆਂ ਜਾਂਦੀਆਂ ਹਨ। ਸਮੁੱਚੀ ਸਿੱਖ ਕੌਮ ਨੂੰ ਅਜਿਹੇ ਗਰੀਬ ਸਿੱਖਾਂ ਦੀ ਸੁਰੱਖਿਆ ਅਤੇ ਜੀਵਨ ਪੱਧਰ ਉੱਚਾ ਚੁੱਕਣ ਲਈ ਪਹਿਲ ਦੇ ਅਧਾਰ 'ਤੇ ਮਦਦ ਕਰਨੀ ਚਾਹੀਦੀ ਹੈ। ਇਹੀ ਧਰਮ ਅਤੇ ਕੌਮ ਦੀ ਸੱਚੀ ਸੇਵਾ ਹੈ। ■

# ਮੋਰਚਾ ਗੰਗਸਰ ਜੈਤੋਂ ਦੇ ਸ਼ਹੀਦਾਂ ਦੀ ਅਨੋਖੀ ਦਾਸਤਾਨ

*-ਡਾ. ਰਾਜਵਿੰਦਰ ਸਿੰਘ 'ਜੋਗਾ'*

ਭਾਰਤੀ ਇਤਿਹਾਸ ਵਿਚ ਸੰਨ ੧੯੨੦ ਤੋਂ ੧੯੨੬ ਈ. ਤਕ ਸੱਤ ਸਾਲ ਦਾ ਸਮਾਂ ਸਮੁੱਚੇ ਤੌਰ 'ਤੇ ਕੌਮੀ ਜਾਗ੍ਰਿਤੀ ਪੱਖੋਂ ਵਿਸ਼ੇਸ਼ ਅਹਿਮੀਅਤ ਰੱਖਦਾ ਹੈ। ਇਹ ਉਹ ਸਮਾਂ ਸੀ, ਜਦੋਂ ਸਿੱਖਾਂ ਅਤੇ ਗ਼ੈਰ-ਸਿੱਖਾਂ ਵੱਲੋਂ ਗੁਰਦੁਆਰਾ ਸੁਧਾਰ ਲਈ ਵਿਸ਼ੇਸ਼ ਉਪਰਾਲੇ ਕੀਤੇ ਜਾ ਰਹੇ ਸਨ। ਗੁਰਦੁਆਰਾ ਸੁਧਾਰ ਦੀ ਕੀ ਲੋੜ ਪਈ? ਇਸ ਦੇ ਕੀ ਕਾਰਨ ਸਨ? ਹਰ ਇਕ ਘਟਨਾ ਪਿੱਛੇ ਕੋਈ ਨਾ ਕੋਈ ਕਾਰਨ ਹੁੰਦਾ ਹੈ। ਜਦੋਂ ਘਟਨਾ ਵਾਪਰ ਜਾਂਦੀ ਹੈ, ਤਾਂ ਉਸ ਘਟਨਾ ਦੇ ਪ੍ਰਭਾਵ ਤੇ ਸਮਸਿਆਵਾਂ ਨੂੰ ਨਜਿਠਨ ਲਈ ਹੱਲ ਲੱਭੇ ਜਾਂਦੇ ਹਨ। ਅੰਗਰੇਜ਼ਾਂ ਦੇ ਹਿੰਦੋਸਤਾਨ 'ਤੇ ਕਬਜ਼ੇ ਤੋਂ ਬਾਅਦ ਸਿੱਖਾਂ ਦੇ ਧਾਰਮਿਕ ਅਸਥਾਨ ਗੁਰੂ ਸਾਹਿਬਾਨ ਦੀ ਚਰਨ ਛੋਹ ਪ੍ਰਾਪਤ ਗੁਰਦੁਆਰਿਆਂ ਉੱਤੇ ਅੰਗਰੇਜ਼ ਸਰਕਾਰ ਦੀ ਸ਼ਹਿ ਨਾਲ ਪੁਜਾਰੀਆਂ ਅਤੇ ਮਹੰਤਾਂ ਦਾ ਕਬਜ਼ਾ ਹੋ ਗਿਆ ਸੀ। ਪੁਜਾਰੀ ਅਤੇ ਮਹੰਤ ਗੁਰੂ ਕੇ ਅਸਥਾਨਾਂ ਨੂੰ ਆਪਣੀ ਨਿੱਜੀ ਯਾਇਦਾਦ ਸਮਝਦੇ ਹੋਏ ਗੁਰਦੁਆਰਿਆਂ ਵਿਚ ਗੁਰਮਤਿ ਵਿਰੋਧੀ ਗੱਲਾਂ ਕਰਨ ਲਗ ਪਏ ਸਨ। ਇਹ ਪੁਜਾਰੀ, ਅਗਾਂਹ ਵਧੂ ਤੇ ਗੁਰਸਿੱਖੀ ਸੋਚ ਦੇ ਧਾਰਨੀ ਸਿੱਖਾਂ ਨੂੰ ਹਮੇਸ਼ਾ ਹੀ ਦਵਾਉਂਦੇ ਰਹਿੰਦੇ ਸਨ। ਅੰਗਰੇਜ਼ ਹਕੂਮਤ ਵੱਲੋਂ ਸੱਚ ਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਪ੍ਰਬੰਧ ਸਿੱਧੇ ਤੌਰ 'ਤੇ ਡਿਪਟੀ ਕਮਿਸ਼ਨਰ ਅੰਮ੍ਰਿਤਸਰ ਦੇ ਹੱਥਾਂ ਵਿਚ ਦਿੱਤਾ ਹੋਇਆ ਸੀ, ਜੋ ਕਿ ਇਸ ਪ੍ਰਬੰਧ ਨੂੰ ਅੰਗਰੇਜ਼ੀ ਰਾਜ ਦੇ ਹਿੱਤਾਂ ਲਈ ਵਰਤ ਰਿਹਾ ਸੀ। ਇਸ ਗੱਲ ਦੀ ਉਦਾਹਰਨ ਇਹ ਹੈ, ਕਿ ਸੰਨ ੧੯੧੪ ਈ. ਵਿਚ ਕਲਕੱਤੇ ਦੇ ਬਜ-ਬਜ ਘਾਟ ਉੱਤੇ ਕੌਮਾਂ ਗਾਟਾ ਮਾਰੂ ਦੇ ਸਿੱਖਾਂ ਨੂੰ ਬਾਗੀ ਕਹਿ ਕੇ ਅੰਗਰੇਜ਼ਾਂ ਨੇ ਗੋਲੀਆਂ ਨਾਲ ਭੁੰਨਿਆ ਤਾਂ ਇਹੋ ਪੁਜਾਰੀ ਤੇ ਮਹੰਤਾਂ ਨੇ ਸ਼ਹੀਦ ਸਿੱਖਾਂ ਨੂੰ ਸਿੱਖੀਓਂ ਖਾਰਿਜ਼ ਆਖ ਕੇ ਬੁਰੀ ਤਰ੍ਹਾਂ ਭੰਡਿਆ ਤੇ ਇਸ ਬਾਰੇ ਅੰਗਰੇਜ਼ੀ ਸਰਕਾਰ ਦੀ ਤਸੱਦਦ ਭਰੀ ਕਾਰਵਾਈ ਦੀ ਪ੍ਰਸੰਸਾ ਕੀਤੀ। ਦੂਸਰੀ ਘਟਨਾ ਨੇ ਤਾਂ ਸਿੱਖਰ ਹੀ ਤੋੜ ਦਿੱਤਾ ਸੀ। ਕਿ ੧੯੧੯ ਈ. ਵਿਚ ਜਦ ਜਲਿਆਂ ਵਾਲੇ ਬਾਗ ਸ੍ਰੀ ਅੰਮ੍ਰਿਤਸਰ ਸਾਹਿਬ ਵਿਚ ਸੈਂਕੜੇ ਸਿੱਖ ਸ਼ਾਂਤਮਈ ਤਰੀਕੇ ਨਾਲ ਇਕੱਠ ਕਰ ਰਹੇ ਸਨ, ਤਾਂ ਜਨਰਲ ਡਾਇਰ ਨੇ ਨਿਹੱਥੇ ਲੋਕਾਂ ਨੂੰ ਮਸ਼ੀਨ ਗੰਨਾਂ ਨਾਲ ਭੁੰਨ ਸੁਟਿਆ। ਹੈ ਤਾਂ ਇਹ ਕਾਲੀ ਕਰਤੂਤ ਸੀ ਪਰ ਅੰਮ੍ਰਿਤਸਰ ਦੇ ਪੁਜਾਰੀਆਂ ਨੇ ਜਨਰਲ ਡਾਇਰ ਨੂੰ ਸਲਾਹਿਆ ਤੇ ਅਕਾਲ ਤਖ਼ਤ ਸਾਹਿਬ ਵੱਲੋਂ ਉਸ ਨੂੰ ਸਿਰੋਪਾ ਦੇ ਕੇ ਆਪ ਹੁਦਰੀ ਕਾਰਵਾਈ ਵੀ ਕੀਤੀ। ਗੁਰਦੁਆਰਿਆਂ ਦੇ ਪ੍ਰਬੰਧਕ ਜਾਂ ਮਹੰਤ ਆਪਣੇ ਵਧੇ ਹੋਏ ਲਾਲਚ ਦੀ ਪੂਰਤੀ ਲਈ ਬਦੇਸ਼ੀ ਸਰਕਾਰ ਦੀ ਵਫ਼ਾਦਾਰੀ ਦਾ ਵਧੀਕ ਦੰਮ ਭਰਦੇ ਸਨ, ਇਸ ਵਾਸਤੇ ਸਰਕਾਰ ਸੁਧਾਰਕ ਲਹਿਰ ਦੇ ਵਿਰੁੱਧ ਇਨ੍ਹਾਂ ਦੀ ਮਦਦ ਕਰਦੀ ਸੀ। ਸਮੇਂ ਦੇ ਮੁਤਾਬਕ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਅਤੇ ਅਕਾਲੀਆਂ ਨੇ ਸ਼ਾਂਤਮਈ ਅੰਦੋਲਨ ਕਰਨ ਦਾ ਫੈਸਲਾ ਕੀਤਾ। ਗੁਰਦੁਆਰਿਆਂ ਦੇ ਸੁਧਾਰ ਲਈ ਕਈ ਥਾਂ ਸਾਕੇ ਹੋਏ ਜਿਵੇਂ- ਪੰਜਾ ਸਾਹਿਬ, ਤਰਨ ਤਾਰਨ, ਨਨਕਾਣਾ ਸਾਹਿਬ, ਚਾਬੀਆਂ ਦਾ ਮੋਰਚਾ, ਗੁਰੂ ਕਾ ਬਾਗ ਮੋਰਚਾ ਅਤੇ ਗੰਗਸਰ ਜੈਤੋ ਮੋਰਚਾ ਆਦਿ। ਇਨ੍ਹਾਂ ਮੋਰਚਿਆਂ ਵਿਚੋਂ ਸਭ ਤੋਂ ਜਿਆਦਾ ਗੰਗਸਰ ਜੈਤੋ ਮੋਰਚੇ ਵਿਚ ਸਿੰਘ ਸ਼ਹੀਦ ਹੋਏ। ਇਸ ਮੋਰਚੇ ਨੂੰ ਫਤਹਿ ਕਰਨ ਲਈ ਸਮੇਂ-ਸਮੇਂ ਲਗਭਗ ੧੪ ਸ਼ਹੀਦੀ ਜਥੇ ਭੇਜੇ

**ਰੀਸਰਚ ਸਕਾਲਰ, ਸਿੱਖ ਇਤਿਹਾਸ ਰੀਸਰਚ ਬੋਰਡ ਅਤੇ ਐਸੋਸੀਏਟ ਸੰਪਾਦਕ, ਗੁਰਦੁਆਰਾ ਗਜ਼ਟ ਸ਼੍ਰੋਮਣੀ ਗੁ:ਪ੍ਰ: ਕਮੇਟੀ।*

ਗਏ।

ਗੰਗਸਰ ਜੈਤੋ ਗੁਰਦੁਆਰਾ ਸਾਹਿਬ ਦਸਮ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਸਾਹਿਬ ਜੀ ਦੀ ਚਰਨ ਛੋਹ ਪ੍ਰਾਪਤ ਹੈ। ਇਹ ਗੁਰਦੁਆਰਾ ਸਾਹਿਬ ਅੱਜਕੱਲ ਬਠਿੰਡਾ ਜਿਲ੍ਹੇ ਦੇ ਕਸਬੇ ਜੈਤੋ ਵਿਚ ਹੈ। ਉਸ ਸਮੇਂ ਇਹ ਨਜ਼ਾਮਤ ਫੂਲ ਰਿਆਸਤ ਨਾਭਾ ਵਿਚ ਪੈਂਦਾ ਸੀ। ਜਦੋਂ ਸੰਨ ੧੭੦੪-੫ ਈ. ਦਰਮਿਆਨ ਗੁਰੂ ਜੀ ਇਸ ਥਾਂ ਬਿਰਾਜੇ ਤਾਂ ਸਥਾਨਕ ਸੰਗਤ ਨੇ ਬੇਨਤੀ ਕੀਤੀ, ਕਿ ਅਸੀਂ ਗੰਗਾ ਦੇ ਇਸ਼ਨਾਨ ਕਰਨਾ ਚਾਹੁੰਦੇ ਹਾਂ, ਤਾਂ ਦਸਮ ਪਾਤਸ਼ਾਹ ਨੇ ਹੁਕਮ ਕੀਤਾ ਸੀ ਕਿ ਤੁਸੀਂ ਇਸ ਛੱਪੜ ਵਿਚ ਅੱਖਾਂ ਮੀਰ ਕੇ ਚੁਬੀ ਮਾਰੋ ਤਾਂ ਤੁਹਾਨੂੰ ਗੰਗਾ ਦੇ ਇਸ਼ਨਾਨ ਦਾ ਫਲ ਮਿਲੇਗਾ ਤੇ ਗੰਗਾ ਦੇ ਇਸ਼ਨਾਨ ਦਾ ਨਜ਼ਾਰਾ ਮਹਿਸੂਸ ਹੋਵੇਗਾ। ਸੰਗਤਾਂ ਨੇ ਜਦੋਂ ਇਸ਼ਨਾਨ ਕੀਤਾ ਤਾਂ ਉਨ੍ਹਾਂ ਨੂੰ ਇਸ ਤਰ੍ਹਾਂ ਮਹਿਸੂਸ ਹੋਇਆ। ਉਸ ਦਿਨ ਤੋਂ ਗੁਰਦੁਆਰੇ ਦਾ ਨਾਮ 'ਗੰਗਸਰ' ਰੱਖਿਆ ਗਿਆ।

ਮਹਾਰਾਜਾ ਰਿਪੁਦਮਨ ਸਿੰਘ ਨਾਭਾ ਰਿਆਸਤ ਦਾ ਰਾਜਾ ਸੀ। ਉਹ ਸਿੱਖੀ ਭਾਵਨਾ ਅਤੇ ਸਿੱਖੀ ਸਿਧਾਂਤਾਂ ਪ੍ਰਤੀ ਹਮਦਰਦੀ ਰੱਖਦਾ ਸੀ। ਮਹਾਰਾਜਾ ਸਾਹਿਬ ਗੁਰਦੁਆਰਾ ਸੁਧਾਰ ਲਹਿਰ ਨਾਲ ਤਨੋਂ-ਮਨੋਂ ਜੁੜੇ ਹੋਏ ਸਨ। ਉਹ ਸ਼੍ਰੋਮਣੀ ਕਮੇਟੀ ਤੇ ਅਕਾਲੀ ਦਲ ਦੀ ਵੱਧ ਤੋਂ ਵੱਧ ਮਦਦ ਕਰਨ ਵਾਸਤੇ ਹਰਦਮ ਤਿਆਰ ਰਿਹਾ ਕਰਦੇ ਸਨ। ਜਿਸ ਵੇਲੇ ਗੁਰਦੁਆਰਾ ਸੁਧਾਰ ਲਹਿਰ ਸ਼ੁਰੂ ਹੋਈ ਤਾਂ ਸਰਕਾਰ ਨੇ ਮਹੰਤਾਂ ਦਾ ਸਾਥ ਦਿੱਤਾ ਪਰ ਦੂਜੇ ਪਾਸੇ ਸਿੱਖ ਰਾਜਿਆਂ ਨੇ ਵੀ ਅਕਾਲੀਆਂ ਦਾ ਬਿਲਕੁੱਲ ਸਾਥ ਨਾ ਦਿੱਤਾ। ਸਿਰਫ ਨਾਭਾ ਦੇ ਰਾਜੇ ਨੇ ਅਕਾਲੀ ਲਹਿਰ ਦੀ ਪੁਰਜ਼ੋਰ ਹਮਾਇਤ ਕੀਤੀ। ਹੋਰ ਤਾਂ ਹੋਰ ਜਦੋਂ ਨਨਕਾਣਾ ਸਾਹਿਬ ਕਤਲੇਆਮ ਦੇ ਖ਼ਿਲਾਫ਼ ਸ਼੍ਰੋਮਣੀ ਕਮੇਟੀ ਨੇ ਰੋਸ ਦਿਨ ਮਨਾਉਣ ਹਿਤ ਕਾਲੇ ਦਸਤਾਰੇ ਸਜਾਉਣ ਦੀ ਅਪੀਲ ਜ਼ਾਰੀ ਕੀਤੀ ਤਾਂ ਮਹਾਰਾਜਾ ਨਾਭਾ ਨੇ ਆਪ ਵੀ ਕਾਲੀ ਦਤਸਾਰ ਸਜਾਈ ਅਤੇ ਰਿਆਸਤ ਵਿਚ ਵੀ ਇਸ ਦਿਨ ਨੂੰ ਮਨਾਉਣ ਵਾਸਤੇ ਛੁੱਟੀ ਕੀਤੀ। ਅੰਗਰੇਜ਼ ਸਰਕਾਰ ਨੂੰ ਇਸ ਨਾਲ ਬੜੀ ਤਕਲੀਫ਼ ਹੋਈ। ਕਹਿਣ ਤੋਂ ਭਾਵ ਅੰਗਰੇਜ਼ ਸਰਕਾਰ ਮਹਾਰਾਜਾ ਵਿਰੁੱਧ ਕਿਸੇ ਗੱਲ ਦੀ ਆਢ ਵਿਚ ਸੀ। ਸਰਕਾਰ ਨੇ ਮੌਕਾ ਮਿਲਦੇ ਹੀ ਰਾਜੇ ਨੂੰ ਗੱਦੀਓਂ ਲਾ ਦਿੱਤਾ। ਇਸ ਗੱਲ ਦਾ ਸਿੱਖਾਂ ਨੂੰ ਪਤਾ ਲੱਗਾ ਤਾਂ ਉਨ੍ਹਾਂ ਨੇ ਬਹੁਤ ਦੁੱਖ ਮਨਾਇਆ। ਇਸ ਸੰਬੰਧ ਵਿਚ ਰਾਜੇ ਦੀ ਮੁੜ ਬਹਾਲੀ ਲਈ ਸ਼੍ਰੋਮਣੀ ਕਮੇਟੀ ਦੀ ਇਕੱਤ੍ਰਤਾ ਹੋਈ ਜਿਸ ਵਿਚ ਮਹਾਰਾਜਾ ਨਾਭਾ ਨਾਲ ਹਮਦਰਦੀ ਦਾ ਮਤਾ ਪਾਸ ਕੀਤਾ ਗਿਆ। 'ਪੰਥ ਕੋਸ਼ਿਸ਼ ਕਰ ਰਿਹਾ ਹੈ ਕਿ ਨਾਭਾ ਨਰੇਸ਼ ਮੁੜ ਗੱਦੀ 'ਤੇ ਬੈਠ ਜਾਵੇ। ਉਹ ਸਮਾਂ ਬਹੁਤ ਛੇਤੀ ਆਵਣ ਵਾਲਾ ਹੈ ਜਦੋਂ ਕਿ ਸ਼੍ਰੋਮਣੀ ਕਮੇਟੀ ਦੀ ਕਮਾਨ ਹੇਠਾਂ ਅਕਾਲੀ ਪੰਥ ਸੱਚ ਤੇ ਇਨਸਾਫ਼ ਦੇ ਆਸਰੇ ਸ੍ਰੀ ਮਹਾਰਾਜਾ ਰਿਪੁਦਮਨ ਸਿੰਘ ਨੂੰ ਗੱਦੀ 'ਤੇ ਬਿਠਾ ਕੇ ਸਾਹ ਲਵੇਗਾ।' ਸ਼੍ਰੋਮਣੀ ਕਮੇਟੀ ਦੇ ਕਹਿਣ 'ਤੇ ਸਿੱਖ ਸੰਗਤ ਨੇ ਗੰਗਸਰ ਜੈਤੋ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਆਰੰਭ ਕੀਤਾ। ਅੰਗਰੇਜ਼ ਸਰਕਾਰ ਨੇ ਇਹ ਅਖੰਡ ਪਾਠ ਸਾਹਿਬ ਅੱਧਵਾਟੇ ਰੋਕ ਕੇ ਖੰਡਿਤ ਕਰ ਦਿੱਤਾ। ਇਸ ਘਟਨਾ ਨਾਲ ਸਮੁੱਚੇ ਸਿੱਖ ਪੰਥ ਵਿਚ ਰੋਹ ਪੈਦਾ ਹੋਇਆ।

ਇਸ ਘਟਨਾ ਦੇ ਸੰਬੰਧ ਵਿਚ ਸ਼੍ਰੋਮਣੀ ਅਕਾਲੀ ਦਲ ਅਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਮਿਤੀ ੨੯ ਸਤੰਬਰ ੧੯੨੩ ਨੂੰ ਇਕ ਮੀਟਿੰਗ ਕੀਤੀ। ਇਸ ਵਿਚ ਅਖੰਡ ਪਾਠ ਸਾਹਿਬ ਖੰਡਤ ਕਰਨ ਦੀ ਜ਼ਬਰਦਸਤ ਨਿੰਦਾ ਕੀਤੀ ਗਈ ਅਤੇ ਮਤਾ ਕੀਤਾ ਗਿਆ ਕਿ ਉਸ ਥਾਂ ਸਿੱਖ ਸੰਗਤ ਵਲੋਂ ਮੁੜ ਅਖੰਡ ਪਾਠ ਸਾਹਿਬ ਕੀਤਾ ਜਾਵੇਗਾ। ਸ਼੍ਰੋਮਣੀ ਕਮੇਟੀ ਨੇ ਇਸ ਕਾਰਜ ਲਈ ੨੫-੨੫ ਸਿੰਘਾਂ ਦੇ ਜਥੇ ਭੇਜਣੇ ਸ਼ੁਰੂ ਕਰ ਦਿੱਤੇ। ਅੰਗਰੇਜ਼ ਸਰਕਾਰ ਇਸ ਲਹਿਰ ਨੂੰ ਕੁਚਲਣ ਲਈ ਪੂਰੀ ਵਾਹ ਲਾ ਰਹੀ ਸੀ। ਉਹ ਜਥਿਆਂ ਨੂੰ ਬੁਰੀ ਤਰ੍ਹਾਂ ਕੁਟਦੀ ਤੇ ਗ੍ਰਿਫ਼ਤਾਰ ਕਰਦੀ। ਮੁਖੀ ਸਿੱਖਾਂ ਨੂੰ ਜੇਲ੍ਹ ਭੇਜ ਦਿੱਤਾ ਜਾਂਦਾ ਅਤੇ ਬਾਕੀਆਂ ਨੂੰ ਦੂਰ-ਦੂਰ ਜੰਗਲੀ ਇਲਾਕਿਆਂ ਵਿਚ ਛੱਡ ਆਉਂਦੀ।

ਇਹ ਮੋਰਚਾ ਕਈ ਮਹੀਨੇ ਚਲਦਾ ਰਿਹਾ। ਇਸ ਮੋਰਚੇ ਵਿਚ ਲਗਭਗ ਪੰਜ ਕੁ ਹਜ਼ਾਰ ਸਿੰਘ ਗ੍ਰਿਫ਼ਤਾਰ ਹੋ ਕੇ ਸਰਕਾਰੀ ਕਰਮਚਾਰੀਆਂ ਹੱਥੋਂ ਅਨੇਕ ਕਿਸਮ ਦੀਆਂ ਮੁਸੀਬਤਾਂ ਝਲਦੇ ਰਹੇ। ਜਿਥੇ ਸ਼੍ਰੋਮਣੀ ਅਕਾਲੀ ਦਲ ਅਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਮਹਾਰਾਜਾ ਨਾਲ ਹਮਦਰਦੀ ਪ੍ਰਗਟਾਈ ਉੱਥੇ ਸਰਬ ਹਿੰਦ ਕੌਮੀ ਕਾਂਗਰਸ ਦੇ ਆਗੂਆਂ ਨੇ ਵੀ ਮਹਾਰਾਜਾ ਨਾਭਾ ਨਾਲ ਦਿਲੀ ਹਮਦਰਦੀ ਰੱਖਦੇ ਹੋਏ ਇਸ ਸਮੇਂ ਸਾਥ ਦਿੱਤਾ। ਨਾਮਧਾਰੀ ਸੰਪ੍ਰਦਾਇ ਵੀ ਰਾਜਾ ਸਾਹਿਬ ਨਾਲ ਸਨੇਹ ਰੱਖਦੀ ਸੀ। ਉਨ੍ਹਾਂ ਨੇ ਅੰਗਰੇਜ਼ ਸਰਕਾਰ ਦੁਆਰਾ ਮਹਾਰਾਜਾ ਦਾ ਸਾਥ ਦੇਣ ਤੋਂ ਰੋਕਣ ਵਾਲੇ ਯਤਨਾ ਨੂੰ ਅਸਫਲ ਕਰਕੇ ਕਈ ਤਰੀਕੇ ਵਰਤ ਕੇ ਨਾਭਾ ਐਜ਼ੀਟੇਸ਼ਨ ਸੰਬੰਧੀ ਅਕਾਲੀਆਂ ਨੂੰ ਕਾਫ਼ੀ ਹੱਦ ਤੱਕ ਸਹਿਯੋਗ ਦਿੱਤਾ। ਉਹ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਜੈਤੋ ਦੇ ਮੋਰਚੇ ਵਿਚ ਜਾਣ ਵਾਲੇ ਜਥੇ ਵਿਚ ਵੀ ਸ਼ਾਮਿਲ ਹੁੰਦੇ ਰਹੇ।

ਉਕਤ ਅਨੁਸਾਰ ਜਦੋਂ ੨੫-੨੫ ਸਿੰਘਾਂ ਦੇ ਜਥੇ ਭੇਜਣ ਨਾਲ ਕੋਈ ਹੱਲ ਨਾ ਹੋਇਆ ਤਾਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਤੇ ਅਕਾਲੀ ਦਲ ਨੇ ਵੱਡੀ ਗਿਣਤੀ ਵਿਚ ਸੰਗਤ ਭੇਜਣ ਦਾ ਫੈਸਲਾ ਕੀਤਾ। ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ੯ ਫਰਵਰੀ ੧੯੨੪ ਈ. ਨੂੰ ਪੰਜ ਸੌ ਸਿੰਘਾਂ ਦਾ ਸ਼ਹੀਦੀ ਜਥਾ ਤਿਆਰ ਕਰ ਕੇ ਭੇਜਣਾ ਸੀ। ਇਸ ਜਥੇ ਦੇ ਜਥੇਦਾਰ ਸਰਦਾਰ ਊਧਮ ਸਿੰਘ ਨਾਗੋਕੇ ਨੂੰ ਬਣਾਇਆ ਗਿਆ। ਪਰ ਇਸ ਨੂੰ ਰਵਾਨਗੀ ਤੋਂ ਇਕ ਦਿਨ ਪਹਿਲਾਂ ਸਰਕਾਰ ਵਲੋਂ ਗ੍ਰਿਫ਼ਤਾਰ ਕਰ ਲਿਆ ਗਿਆ। ਇਸ ਲਈ ਫਿਰ ਬਦਲ ਕੇ ਸਰਦਾਰ ਊਧਮ ਸਿੰਘ ਵਰਪਾਲ ਜਿਲ੍ਹਾ ਅੰਮ੍ਰਿਤਸਰ ਨੂੰ ਇਸ ਜਥੇ ਦਾ ਜਥੇਦਾਰ ਬਣਾਇਆ ਗਿਆ।

ਸਿੱਖ ਇਤਿਹਾਸ ਦੀ ਪਰੰਪਰਾ ਅਨੁਸਾਰ ਅਰਦਾਸਾ ਸੋਧ ਕੇ ਜਥਾ ਰਵਾਨਾ ਹੋਇਆ। ਜਥੇ ਦੇ ਸਿੰਘਾਂ ਨੇ ਬਸੰਤੀ ਪੁਸ਼ਾਕਾਂ ਪਾਈਆਂ ਹੋਈਆਂ ਸਨ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਅੜਦਲ ਵਿਚ ਪੰਜ ਪਿਆਰਿਆਂ ਦੇ ਰੂਪ ਵਿਚ ਪੰਜ ਸਿੰਘਾਂ ਦੇ ਹੱਥਾਂ ਵਿਚ ਪੰਜ ਨਿਸ਼ਾਨ ਸਾਹਿਬ ਫੜੇ ਹੋਏ ਸਨ। ਜਥਾ ਸ਼ਬਦ ਪੜ੍ਹਦਾ ਅਗੇ ਵਧ ਰਿਹਾ ਸੀ- 'ਗਗਨ ਦਮਾਮਾ ਬਾਜਿਓ ਪਰਿਓ ਨੀਸਾਨੈ ਘਾਓ॥ ਖੇਤ ਜੋ ਮਾਡਿਓ ਸੂਰਮਾ ਅਬ ਜੂਝਨ ਕੋ ਦਾਓ॥...; ਕਬੀਰ ਮੁਹਿ ਮਰਨੇ ਕਾ ਚਾਉ ਹੈ॥ ਮਰਉ ਤ ਹਰਿ ਕੈ ਦੁਆਰ॥... ਅਤੇ ਬੋਲੇ ਸੋ ਨਿਹਾਲ, ਸਤਿ ਸ੍ਰੀ ਅਕਾਲ ਦੇ ਨਾਹਰਿਆਂ ਨਾਲ ਆਕਾਸ਼ ਗੂੰਜ਼ ਉਠਿਆ ਸੀ। ਇਸ ਨਜ਼ਾਰੇ ਨੂੰ ਵੇਖਣ ਵਾਲੇ ਦਰਸ਼ਕ ਅਸ਼-ਅਸ਼ ਕਰਦੇ ਸਨ। ਇਸ ਜਥੇ ਵਿਚ ਵੱਖ-ਵੱਖ ਜਿਲ੍ਹਿਆਂ ਦੇ ਸਿੰਘ ਸ਼ਾਮਿਲ ਹੋਏ ਸਨ। ਇਸ ਤੋਂ ਇਲਾਵਾ ਸਿੱਖ, ਹਿੰਦੂ, ਮੁਸਲਮਾਨ ਅਤੇ ਈਸਾਈ ਮਰਦ ਤੇ ਜਨਾਨੀਆਂ ਵੀ ਸ਼ਾਮਿਲ ਹੋਏ ਸਨ।

ਸਿੱਖ ਜਥੇਦਾਰਾਂ ਤੇ ਲੀਡਰਾਂ ਤੋਂ ਇਲਾਵਾ ਮਸ਼ਹੂਰ ਵਿਅਕਤੀਆਂ ਵਿਚੋਂ ਪ੍ਰਸਿੱਧ ਕਾਂਗਰਸੀ ਆਗੂ ਡਾਕਟਰ ਸੈਫ਼ਦੀਨ ਕਿਚਲੂ, ਪ੍ਰਿੰਸੀਪਲ ਗਿਡਵਾਨੀ ਅਤੇ ਮਿਸਟਰ ਜਿਮੰਦ ਪ੍ਰਤਿਨਿਧ ਨਿਊਯਾਰਕ ਟਾਈਮਜ਼ ਆਦਿ ਸ਼ਾਮਿਲ ਹੋਏ।

ਇਹ ਜਥਾ ਪੜਾ-ਦਰ-ਪੜਾ ਪਿੰਡ ਚੱਬੇ, ਤਰਨ ਤਾਰਨ, ਨੁਸ਼ਹਿਰਾ ਪੰਨੂੰਆਂ, ਹਰੀਕੇ ਪੱਤਣ, ਜ਼ੀਰਾ, ਤਲਵੰਡੀ ਭਾਈ, ਮਨਸੂਰ ਵਾਲਾ ਆਦਿ ਹੁੰਦਾ ਹੋਇਆ ੧੨ ਪੜਾਅ ਕਰਕੇ ੨੦ ਫਰਵਰੀ ੧੯੨੪ ਈ. ਨੂੰ ਬਰਗਾੜੀ ਨਗਰ ਫਰੀਦਕੋਟ ਵਿਚ ਪੁੱਜਾ। ਇਨ੍ਹਾਂ ਪੜਾਵਾਂ 'ਤੇ ਧਾਰਮਿਕ ਦੀਵਾਨ ਸਜਦੇ ਅੰਮ੍ਰਿਤ ਵੇਲੇ ਆਸਾ ਦੀ ਵਾਰ ਦੇ ਕੀਰਤਨ ਉਪਰੰਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਸ਼ਬਦ ਦੀ ਕਥਾ ਹੁੰਦੀ ਤੇ ਫਿਰ ਲੰਗਰ ਛਕ ਕੇ ਜਥਾ ਅਗੇ ਚਾਲੇ ਪਾ ਦਿੰਦਾ ਤੇ ਅਗਲੇ ਪੜਾਅ ਉਪਰ ਸੰਧਿਆ ਵੇਲੇ ਰਹਿਰਾਸ ਸਾਹਿਬ ਦਾ ਪਾਠ ਤੇ ਫਿਰ ਦੀਵਾਨ ਸਜਦਾ। ਬਰਗਾੜੀ ਵਾਲੇ ਪੜਾਅ 'ਤੇ ਨਾਭੇ ਦੇ ਹਾਕਮ ਵਲੋਂ ਭੇਜੇ ਅਫ਼ਸਰ ਨੇ ਹੁਕਮ ਦਿਆਇਆ ਕਿ ਸਿਰਫ ਪੰਜਾਹ ਸਿੰਘਾਂ ਦਾ ਜਥਾ ਹੀ ਗੁਰਦੁਆਰਾ ਗੰਗਸਰ ਜਾ ਕੇ

ਪਾਠ ਕਰ ਸਕਦਾ ਹੈ। ਜਥੇਦਾਰ ਸਰਦਾਰ ਊਧਮ ਸਿੰਘ ਨੇ ਇਹ ਹੁਕਮ ਮੰਨਣ ਤੋਂ ਇਨਕਾਰ ਕਰ ਦਿੱਤਾ। ਅਗਲੀ ਸਵੇਰ ੨੧ ਫਰਵਰੀ ਨੂੰ ਦੀਵਾਨ ਦੀ ਸਮਾਪਤੀ ਤੋਂ ਬਾਅਦ ਜਥੇ ਨੇ ਚਾਲੇ ਪਾ ਦਿੱਤੇ। ਉਧਰ ਸਰਕਾਰ ਨੇ ਸਰਕਾਰੀ ਅਤੇ ਗ਼ੈਰ ਸਰਕਾਰੀ ਕੁੱਲ ਆਦਮੀਆਂ ਨੂੰ ਖ਼ੂਬ ਸ਼ਰਾਬ ਪਿਲਾ ਕੇ ਤੇ ਮਾਸ ਆਦਿ ਖੁਆ ਕੇ ਕਸਾਈ ਪੁਣੇ ਲਈ ਚੰਗੀ ਤਰ੍ਹਾਂ ਤਿਆਰ ਕੀਤਾ ਹੋਇਆ ਸੀ। ਇਨ੍ਹਾਂ ਵਿਚ ਜੇਹਲਮ ਤੇ ਅਟਕ ਦੀ ਪੁਲਸ ਦੇ ਕਈ ਮੁਸਲਮਾਨ ਸ਼ਾਮਿਲ ਸਨ, ਜਿਨ੍ਹਾਂ ਨੇ ਗੁਰੂ ਕੇ ਬਾਗ ਦੇ ਮੋਰਚੇ ਸਮੇਂ ਸਿੱਖਾਂ ਨੂੰ ਮਾਰ-ਕੁਟਾਈ ਕਰਨ ਵਿਚ ਖ਼ਿਦਮਤ ਦੀ ਸੋਭਾ ਪਾਈ ਸੀ।

ਨਾਭਾ ਰਿਆਸਤ ਦੇ ਹਾਕਮ ਸਿੱਖ ਸੰਗਤ ਨੂੰ ਮਾਰਨ ਤੇ ਗੋਲੀ ਦਾ ਨਿਸ਼ਾਨਾ ਬਣਾਉਣ ਲਈ ਪੂਰੀ ਤਰ੍ਹਾਂ ਤਿਆਰ ਸਨ। ਬਿਨਾ ਕਿਸੇ ਦੇਰੀ ਹਾਕਮ ਨੇ ਰੁਮਾਲ ਹਿਲਾ ਕੇ ਗੋਲੀ ਦਾ ਹੁਕਮ ਦੇ ਦਿੱਤਾ। ਕੁਝ ਮਿੰਟਾ ਵਿਚ ਹੀ ਸੈਂਕੜੇ ਸਿੱਖ ਸ਼ਹੀਦ ਕਰ ਦਿੱਤੇ ਗਏ। ਇਸ ਤਰ੍ਹਾਂ ਸ਼ਾਂਤਮਈ ਸਿੱਖ ਸ਼ਰਧਾਲੂਆਂ ਦਾ ਜਥਾ ਜਿਸ ਵਿਚ ਇਸਤ੍ਰੀਆਂ, ਬਜ਼ੁਰਗ ਅਤੇ ਸਿੰਘ ਸਨ ਆਪਣੀਆਂ ਜਾਨਾਂ ਵਾਰ ਕੇ ਸਿੱਖ ਇਤਿਹਾਸ ਵਿਚ ਮਿਸਾਲ ਕਾਇਮ ਕਰ ਗਏ।

ਸਿੱਖ ਸੰਗਤ ਨੇ ਗੁਰਦੁਆਰਾ ਸੁਧਾਰ ਲਹਿਰ ਦੇ ਨਾਂ ਹੇਠ ਅਕਾਲੀ ਲਹਿਰ ਚਲਾ ਕੇ ਆਪਣੀਆਂ ਅਮਲੀ ਕੁਰਬਾਨੀਆਂ ਦੇ ਕੇ ਦੇਸ਼ ਵਾਸੀਆਂ ਨੂੰ ਵਿਦੇਸ਼ੀ ਸਰਕਾਰ ਨਾਲ ਜੂਝਣ ਦਾ ਮਾਰਗ ਦਿਖਾਇਆ। ਜਿਸ ਨਾਲ ਅਜ਼ਾਦੀ ਦਾ ਅੰਦੋਲਨ ਹੋਰ ਤੇਜ਼ ਹੋਇਆ। ਸਿੱਖਾਂ ਦੇ ਇਸੇ ਉਤਸ਼ਾਹ ਤੇ ਕੌਮੀ ਜਜ਼ਬੇ ਦੇ ਕਾਰਣ ਹੀ ਪੰਡਿਤ ਮਦਨ ਮੋਹਨ ਮਾਲਵੀਆ ਨੇ ਉਸ ਸਮੇਂ ਆਪਣੇ ਇਕ ਲੈਕਚਰ ਵਿਚ ਕਿਹਾ ਸੀ ਕਿ ਜੇ ਭਾਰਤ ਨੇ ਛੇਤੀ ਅਜ਼ਾਦੀ ਹਾਸ਼ਲ ਕਰਨੀ ਹੈ ਤਾਂ ਹਰੇਕ ਹਿੰਦੂ ਪਰਿਵਾਰ ਵਿਚੋਂ ਘੱਟੋ-ਘੱਟ ਇਕ ਵਿਅਕਤੀ ਅੰਮ੍ਰਿਤ ਛਕ ਕੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦਾ ਸਿੱਖ ਜ਼ਰੂਰ ਬਣਨਾ ਚਾਹੀਏ, ਕਿਉਂਕਿ ਅਜ਼ਾਦੀ ਉਹੋ ਇਨਸਾਨ ਹਾਸ਼ਲ ਕਰ ਸਕਦੇ ਹਨ, ਜੋ ਅਕਾਲੀਆਂ ਵਾਂਗ ਹੱਸੂੰ-ਹੱਸੂੰ ਕਰਦੇ ਮੌਤ ਨੂੰ ਗਲਵੱਕੜੀਆਂ ਪਾਉਣ। ਨਹੀਂ ਤਾਂ ਇਸ ਉਚੇਰੀ ਮੰਜ਼ਿਲ ਤਕ ਅਪੜਨਾ ਆਕਾਸ਼ ਦੇ ਫੁੱਲਾਂ ਵਾਗੂੰ ਐਵੇਂ ਇਕ ਕਲਪਨਾ ਦੀ ਗੱਲ ਹੈ।

ਜਿਨ੍ਹਾਂ ਸਿੰਘਾਂ ਸਿੰਘਣੀਆਂ ਨੇ ਸ਼ਾਂਤਮਈ ਜੱਦੋ-ਜਹਿਦ ਕਰਦੇ ਹੋਏ ਸ਼ਹੀਦੀਆਂ ਪਾਈਆਂ ਉਨ੍ਹਾਂ ਦੀ ਯਾਦ ਵਿਚ ਗੰਗਸਰ ਜੈਤੋ ਵਿਖੇ ਹਰ ਸਾਲ ੨੧ ਫਰਵਰੀ ਨੂੰ ਇਕ ਭਾਰੀ ਗੁਰਮਤਿ ਸਮਾਗਮ ਹੁੰਦਾ ਹੈ।

**ਹਵਾਲੇ**


੧ ਸ਼ਮਸ਼ੇਰ ਸਿੰਘ ਅਸ਼ੋਕ, ਅਕਾਲੀ ਲਹਿਰ ਤੇ ਜੈਤੋ ਦਾ ਮੋਰਚਾ (੧੯੨੦-੧੯੨੫ ਈ.), ਪੰਨਾ ੨.
੨ ਗੁਰਮੁਖ ਸਿੰਘ ਮੁਸਾਫਿਰ, ਵੀਹਵੀਂ ਸਦੀ ਦੇ ਸ਼ਹੀਦ, ਪੰਨਾ ੧੪.
੩ ਡ. ਹਰਜਿੰਦਰ ਸਿੰਘ ਦਿਲਗੀਰ, ਜੈਤੋ ਮੋਰਚੇ ਦੇ ਅੱਖੀ ਡਿਠੇ ਹਾਲ, ਪੰਨਾ ੪੯-੫੦.
੪ ਗਿਆਨੀ ਪਰਤਾਪ ਸਿੰਘ, ਗੁਰਦੁਆਰਾ ਸੁਧਾਰ ਅਰਥਾਤ ਅਕਾਲੀ ਲਹਿਰ, ਪੰਨਾ ੨੯੯.
੫ ਡ. ਹਰਜਿੰਦਰ ਸਿੰਘ ਦਿਲਗੀਰ, ਜੈਤੋ ਮੋਰਚੇ ਦੇ ਅੱਖੀ ਡਿਠੇ ਹਾਲ, ਪੰਨਾ ੫੨.
੬ ਸ਼ਮਸ਼ੇਰ ਸਿੰਘ ਅਸ਼ੋਕ, ਅਕਾਲੀ ਲਹਿਰ ਤੇ ਜੈਤੋ ਦਾ ਮੋਰਚਾ (੧੯੨੦-੧੯੨੫ ਈ.), ਪੰਨਾ ੩੩.
੭ ਡ. ਹਰਜਿੰਦਰ ਸਿੰਘ ਦਿਲਗੀਰ, ਜੈਤੋ ਮੋਰਚੇ ਦੇ ਅੱਖੀ ਡਿਠੇ ਹਾਲ, ਪੰਨਾ ੬੭.
੮ ਸ਼ਮਸ਼ੇਰ ਸਿੰਘ ਅਸ਼ੋਕ, ਅਕਾਲੀ ਲਹਿਰ ਤੇ ਜੈਤੋ ਦਾ ਮੋਰਚਾ (੧੯੨੦-੧੯੨੫ ਈ.), ਪੰਨਾ ੩੩-੩੪.
੯ ਉਹੀ, ਪੰਨਾ ੩੫.
੧੦ ਜਥੇਦਾਰ ਊਧਮ ਸਿੰਘ ਜੀ, ਸ਼ਹੀਦੀ ਯਾਤਰਾ ਅਥਵਾ ਸਾਕਾ ਜੈਤੋ (ਨਾਭਾ), ਪੰਨਾ ੨੨.
੧੧ ਉਹੀ, ਪੰਨਾ ੨੮.
੧੨ ਉਹੀ, ਪੰਨਾ ੩੨.
੧੩ ਸ਼ਮਸ਼ੇਰ ਸਿੰਘ ਅਸ਼ੋਕ, ਅਕਾਲੀ ਲਹਿਰ ਤੇ ਜੈਤੋ ਦਾ ਮੋਰਚਾ (੧੯੨੦-੧੯੨੫ ਈ.), ਪੰਨਾ ੩.

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਸ੍ਰੀ ਗੁਰੂ ਰਾਮਦਾਸ ਚੈਰੀਟੇਬਲ ਹਸਪਤਾਲ ਵਿਖੇ ਸਰਬੱਤ ਦੇ ਭਲੇ ਲਈ ਸ੍ਰੀ ਅਖੰਡ ਪਾਠ ਸਾਹਿਬ ਕਰਵਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਬੰਧ ਹੇਠ ਚੱਲਦੇ ਸਥਾਨਕ ਚਾਟੀਵਿੰਡ ਗੇਟ ਸਥਿਤ ਸ੍ਰੀ ਗੁਰੂ ਰਾਮਦਾਸ ਚੈਰੀਟੇਬਲ ਹਸਪਤਾਲ ਵਿਖੇ ਨਵੇਂ ਵਰ੍ਹੇ ਦੀ ਆਮਦ 'ਤੇ ਸਰਬੱਤ ਦੇ ਭਲੇ ਲਈ ਸ੍ਰੀ ਅਖੰਡ ਪਾਠ ਸਾਹਿਬ ਕਰਵਾਇਆ ਗਿਆ, ਜਿਸ ਦੇ ਭੋਗ ਮੌਕੇ ਅੱਜ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸੁਖਜਿੰਦਰ ਸਿੰਘ ਨੇ ਗੁਰਬਾਣੀ ਕੀਰਤਨ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਿਰਕਤ ਕੀਤੀ। ਇਸ ਦੌਰਾਨ ਸੰਬੋਧਨ ਕਰਦਿਆਂ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਰਾਮਦਾਸ ਚੈਰੀਟੇਬਲ ਹਸਪਤਾਲ ਮਾਨਵਤਾ ਦੀ ਭਲਾਈ ਲਈ ਕਾਰਜਸ਼ੀਲ ਹੈ ਅਤੇ ਇਸ ਦੇ ਪ੍ਰਬੰਧਕਾਂ ਵੱਲੋਂ ਹਰ ਸਾਲ ਮਰੀਜ਼ਾਂ ਦੇ ਸੁਖ-ਸ਼ਾਂਤੀ ਲਈ ਕੀਤੀ ਅਰਦਾਸ ਜਿਥੇ ਡਾਕਟਰਾਂ ਅਤੇ ਸਟਾਫ਼ ਨੂੰ ਦ੍ਰਿੜ੍ਹਤਾ ਅਤੇ ਸਮਰਪਣ ਭਾਵਨਾ ਨਾਲ ਸੇਵਾ ਕਰਨ ਦਾ ਬਲ ਦਿੰਦੀ ਹੈ, ਉਥੇ ਹੀ ਮਰੀਜ਼ਾਂ ਨੂੰ ਮਾਨਸਿਕ ਮਜ਼ਬੂਤੀ ਵੀ ਪ੍ਰਦਾਨ ਕਰਦੀ ਹੈ।

ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਸਿਹਤ ਅਦਾਰਿਆਂ ਨੇ ਹਮੇਸ਼ਾ ਬਿਹਤਰ ਸਿਹਤ ਸੇਵਾਵਾਂ ਦੇ ਨਾਲ-ਨਾਲ ਮਾਨਵ ਭਲਾਈ ਦੇ ਕਾਰਜਾਂ ਨੂੰ ਤਰਜ਼ੀਹ ਦਿੱਤੀ ਹੈ। ਉਨ੍ਹਾਂ ਕੋਰੋਨਾ ਕਾਲ ਦੌਰਾਨ ਨਿਭਾਈਆਂ ਸੇਵਾਵਾਂ ਦਾ ਜ਼ਿਕਰ ਕਰਦਿਆਂ ਕਿਹਾ ਕਿ ਇਸ ਭਿਆਨਕ ਦੌਰ ਵਿਚ ਜਿਥੇ ਮਰੀਜ਼ਾਂ ਨੂੰ ਵੱਖ-ਵੱਖ ਥਾਵਾਂ 'ਤੇ ਵਾਰਡ ਸਥਾਪਿਤ ਕਰਕੇ ਇਲਾਜ਼ ਕੀਤਾ ਗਿਆ, ਉਥੇ ਹੀ ਮੁਫ਼ਤ ਕੋਰੋਨਾ ਟੀਕਾਕਰਣ ਵਿਚ ਵੀ ਮਿਸਾਲੀ ਸੇਵਾ ਦਿੱਤੀ। ਕਿਸਾਨ ਸੰਘਰਸ਼ ਦੌਰਾਨ ਵੀ ਸ਼੍ਰੋਮਣੀ ਕਮੇਟੀ ਦੇ ਸਿਹਤ ਸੰਸਥਾਵਾਂ ਨੇ ਮੋਹਰੀ ਹੋ ਕੇ ਕਾਰਜ ਕੀਤੇ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਲੋਕਾਂ ਨੂੰ ਚੰਗੀਆਂ ਸਿਹਤ ਸੇਵਾਵਾਂ ਦੇਣ ਲਈ ਵਚਨਬੱਧ ਹੈ ਅਤੇ ਭਵਿੱਖ ਵਿਚ ਸਿਹਤ ਸੇਵਾਵਾਂ ਦਾ ਹੋਰ ਵਿਸਥਾਰ ਵੀ ਕੀਤਾ ਜਾ ਰਿਹਾ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੂੰ ਸਨਮਾਨਿਤ ਵੀ ਕੀਤਾ ਗਿਆ। ਇਸ ਮੌਕੇ ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਬੰਡਾਲਾ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਭਗਵੰਤ ਸਿੰਘ ਸਿਆਲਕਾ, ਅਕਾਲੀ ਆਗੂ ਸ. ਤਲਬੀਰ ਸਿੰਘ ਗਿੱਲ, ਸ੍ਰੀ ਗੁਰੂ ਰਾਮਦਾਸ ਮੈਡੀਕਲ ਯੂਨੀਵਰਸਿਟੀ ਦੇ ਵੀ.ਸੀ. ਡਾ. ਦਲਜੀਤ ਸਿੰਘ, ਡਾਇਰੈਕਟਰ ਪ੍ਰਿੰਸੀਪਲ ਡਾ. ਮਨਜੀਤ ਸਿੰਘ ਉੱਪਲ, ਸ੍ਰੀ ਗੁਰੂ ਰਾਮਦਾਸ ਚੈਰੀਟੇਬਲ ਹਸਪਤਾਲ ਚਾਟੀਵਿੰਡ ਗੇਟ ਦੇ ਮੈਡੀਕਲ ਸੁਪ੍ਰਿੰਟੈਂਡੈਂਟ ਡਾ. ਬਲਜੀਤ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਇੰਚਾਰਜ ਸ. ਸ਼ਾਹਬਾਜ਼ ਸਿੰਘ ਆਦਿ ਮੌਜੂਦ ਸਨ। ੧ ਜਨਵਰੀ

# ਸ੍ਰੀ ਦਰਬਾਰ ਸਾਹਿਬ ਸਥਿਤ ਪਲਾਜ਼ਾ ਵਿਖੇ ਮੁਫ਼ਤ ਕੋਰੋਨਾ ਟੀਕਾਕਰਣ ਕੈਂਪ ਲਗਾਇਆ

## ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੀਤਾ ਉਦਘਾਟਨ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਬਾਹਰ ਪਲਾਜ਼ਾ ਵਿਖੇ ਗੁਰੂ ਨਾਨਕ ਖਾਲਸਾ ਕਾਲਜ ਮੁੰਬਈ ਦੇ ਚੇਅਰਮੈਨ ਸ. ਗੁਰਿੰਦਰ ਸਿੰਘ ਬਾਵਾ ਦੇ ਯਤਨਾਂ ਨਾਲ ਲਗਾਏ ਗਏ ਕੋਰੋਨਾ ਟੀਕਾਕਰਣ ਕੈਂਪ ਵਿਚ ਦੋ ਹਜ਼ਾਰ ਵੈਕਸੀਨ ਮੁਫ਼ਤ ਲਗਾਈ ਗਈ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਗੁਰਪੁਰਬ ਨੂੰ ਸਮਰਪਿਤ ਇਸ ਕੈਂਪ ਦਾ ਉਦਘਾਟਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੀਤਾ। ਇਸ ਮੌਕੇ ਐਡਵੋਕੇਟ ਧਾਮੀ ਨੇ ਸ. ਗੁਰਿੰਦਰ ਸਿੰਘ ਬਾਵਾ ਅਤੇ ਉਨ੍ਹਾਂ ਦੇ ਸਹਿਯੋਗੀ ਸ. ਹਰਪਾਲ ਸਿੰਘ ਭਾਟੀਆ ਇੰਦੌਰ ਅਤੇ ਸ੍ਰੀ ਨਰਿੰਦਰ ਕੁਮਾਰ ਦੇ ਉਦਮ ਦੀ ਸ਼ਲਾਘਾ ਕਰਦਿਆਂ ਆਖਿਆ ਕਿ ਮੌਜੂਦਾ ਦੌਰ ਵਿਚ ਕੋਰੋਨਾ ਟੀਕਾਕਰਣ ਦੀ ਸੇਵਾ ਵੱਡੀ ਸੇਵਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਕੋਰੋਨਾ ਵੈਕਸੀਨ ਦੇ ਮੁਹੱਈਆ ਹੋਣ ਦੇ ਸਮੇਂ ਤੋਂ ਹੀ ਟੀਕਾਕਰਣ ਦੀਆਂ ਸੇਵਾਵਾਂ ਦਿੱਤੀਆਂ ਜਾ ਰਹੀਆਂ ਹਨ ਅਤੇ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠਲੇ ਗੁਰੂ ਨਾਨਕ ਖਾਲਸਾ ਕਾਲਜ ਮੁੰਬਈ ਦੀ ਮੈਨੇਜਮੈਂਟ ਵੱਲੋਂ ਇਸ ਵਿਚ ਸਹਿਯੋਗੀ ਬਣਨਾ ਹੋਰ ਵੀ ਮਹੱਤਵਪੂਰਨ ਹੈ। ਇਸ ਮੌਕੇ ਹੋਰਨਾਂ ਤੋਂ ਇਲਾਵਾ ਓਐਸਡੀ ਸ. ਸਤਬੀਰ ਸਿੰਘ ਧਾਮੀ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਹਰਮੀਤ ਸਿੰਘ ਸਲੂਜਾ ਆਦਿ ਮੌਜੂਦ ਸਨ।੧ ਜਨਵਰੀ

# ਉਸਤਾਦ ਕੀਰਤਨੀਏ ਪਦਮਸ੍ਰੀ ਪ੍ਰੋਫੈਸਰ ਕਰਤਾਰ ਸਿੰਘ ਦੇ ਚਲਾਣੇ 'ਤੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗੁਰਮਤਿ ਸੰਗੀਤ ਦੇ ਉਸਤਾਦ ਪਦਮਸ੍ਰੀ ਪ੍ਰੋ. ਕਰਤਾਰ ਸਿੰਘ ਦੇ ਚਲਾਣੇ 'ਤੇ ਗਹਿਰੇ ਦੁੱਖ ਦਾ ਇਜ਼ਹਾਰ ਕੀਤਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਪ੍ਰੋ. ਕਰਤਾਰ ਸਿੰਘ ਨੇ ਪੁਰਾਤਨ ਕੀਰਤਨ ਸ਼ੈਲੀ ਵਿਚ ਹਜ਼ਾਰਾਂ ਰਾਗੀ ਜਥਿਆਂ ਨੂੰ ਕੀਰਤਨ ਦੀ ਸਿਖਲਾਈ ਦੇਣ ਵਿਚ ਵੱਡੀਆਂ ਸੇਵਾਵਾਂ ਨਿਭਾਈਆਂ ਹਨ। ਉਨ੍ਹਾਂ ਕਿਹਾ ਕਿ ਪ੍ਰੋਫੈਸਰ ਕਰਤਾਰ ਸਿੰਘ ਜੀ ਨੇ ਧਰਮ ਪ੍ਰਚਾਰ ਕਮੇਟੀ ਦੇ ਪ੍ਰਬੰਧ ਹੇਠ ਗੁਰਮਤਿ ਸੰਗੀਤ ਅਕੈਡਮੀ ਸ੍ਰੀ ਅਨੰਦਪੁਰ ਸਾਹਿਬ ਵਿਖੇ ਵਿਦਿਆਰਥੀਆਂ ਨੂੰ ਤੰਤੀ ਸਾਜ਼ਾਂ ਵਿਚ ਕੀਰਤਨ ਕਰਨ ਲਈ ਨਿਪੁੰਨ ਕੀਤਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪ੍ਰੋ. ਕਰਤਾਰ ਸਿੰਘ ਦਾ ਸੰਸਾਰ ਤੋਂ ਚਲੇ ਜਾਣਾ ਪੰਥ ਤੇ ਉਨ੍ਹਾਂ ਦੇ ਪਰਿਵਾਰ ਲਈ ਵੱਡਾ ਘਾਟਾ ਹੈ। ਉਨ੍ਹਾਂ ਪ੍ਰੋ. ਕਰਤਾਰ ਸਿੰਘ ਦੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕਰਦਿਆਂ ਵਿਛੜੀ ਰੂਹ ਨਮਿਤ ਅਰਦਾਸ ਕੀਤੀ।

ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸ. ਸੁਖਦੇਵ ਸਿੰਘ ਭੂਰਾਕੋਹਨਾ, ਡਾ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਸ. ਬਿਜੈ ਸਿੰਘ ਤੇ ਸ. ਕੁਲਵਿੰਦਰ ਸਿੰਘ ਰਮਦਾਸ ਨੇ ਵੀ ਪ੍ਰੋਫੈਸਰ ਕਰਤਾਰ ਸਿੰਘ ਦੇ ਅਕਾਲ ਚਲਾਣੇ 'ਤੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਇਸੇ ਦੌਰਾਨ ਪ੍ਰੋ. ਕਰਤਾਰ ਸਿੰਘ ਦੇ ਅੰਤਮ ਸੰਸਕਾਰ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਧਰਮ ਪ੍ਰਚਾਰ ਕਮੇਟੀ

ਦੇ ਸਕੱਤਰ ਸ. ਪਰਮਜੀਤ ਸਿੰਘ ਸਰੋਆ ਪੁੱਜੇ ਅਤੇ ਪਰਿਵਾਰ ਨਾਲ ਦੁੱਖ ਸਾਂਝਾ ਕੀਤਾ।੨ ਜਨਵਰੀ

# ਸੁਖਜਿੰਦਰ ਸਿੰਘ ਰੰਧਾਵਾ ਕਾਂਗਰਸ ਵੱਲੋਂ 1984 'ਚ ਕੀਤੇ ਸਿੱਖ ਕਤਲੇਆਮ ਬਾਰੇ ਵੀ ਸੰਗਤ ਨੂੰ ਦੱਸਣ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਉੱਪ ਮੁੱਖ ਮੰਤਰੀ ਨੂੰ ਆਪਣੇ ਦਾਇਰੇ ਵਿਚ ਰਹਿਣ ਲਈ ਕਿਹਾ

ਅੰਮ੍ਰਿਤਸਰ- ਪੰਜਾਬ ਦੇ ਉੱਪ ਮੁੱਖ ਮੰਤਰੀ ਸ. ਸੁਖਜਿੰਦਰ ਸਿੰਘ ਰੰਧਾਵਾ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੂੰ ਪੱਤਰ ਲਿਖੇ ਜਾਣ 'ਤੇ ਆਪਣੀ ਪ੍ਰਤੀਕਿਰਿਆ ਦਿੰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ. ਰੰਧਾਵਾ ਨੂੰ ਆਪਣੀ ਪੀੜ੍ਹੀ ਹੇਠ ਝਾਕਣ ਲਈ ਕਿਹਾ ਹੈ। ਉਨ੍ਹਾਂ ਕਿਹਾ ਕਿ ਸ. ਸੁਖਜਿੰਦਰ ਸਿੰਘ ਰੰਧਾਵਾ ਨੂੰ ਪੰਥਕ ਮਸਲਿਆਂ ਵਿਚ ਦਖ਼ਲ ਦੇਣ ਦਾ ਕੋਈ ਹੱਕ ਨਹੀਂ ਹੈ, ਕਿਉਂਕਿ ਇਸ ਦੀ ਮਾਂ ਪਾਰਟੀ ਕਾਂਗਰਸ ਨੇ ਸਿੱਖਾਂ ਦਾ ਕਤਲੇਆਮ ਕਰਕੇ ਸਿੱਖ ਕੌਮ ਦੇ ਖਾਤਮੇ ਦਾ ਕੋਝਾ ਯਤਨ ਕੀਤਾ ਸੀ। ਉਨ੍ਹਾਂ ਸਵਾਲ ਕੀਤਾ ਕਿ ਕੀ ਸ. ਸੁਖਜਿੰਦਰ ਸਿੰਘ ਰੰਧਾਵਾ ਕਾਂਗਰਸ ਵੱਲੋਂ ਕੀਤੇ ਗਏ ਸਿੱਖ ਕਤਲੇਆਮ ਬਾਰੇ ਵੀ ਸੰਗਤ ਨੂੰ ਜਾਣੂ ਕਰਵਾਉਣ ਦੀ ਹਿੰਮਤ ਕਰਨਗੇ? ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪੰਜਾਬ ਦੇ ਉੱਪ ਮੁੱਖ ਮੰਤਰੀ ਨੂੰ ਜੂਨ ੧੯੮੪ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਗੋਲੀਆਂ ਨਾਲ ਜ਼ਖ਼ਮੀ ਕੀਤੀ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਬੀੜ ਵੱਲ ਧਿਆਨ ਦਵਾਉਂਦਿਆਂ ਆਖਿਆ ਕਿ ਕਾਂਗਰਸ ਵੱਲੋਂ ਕੀਤੀ ਇਹ ਬੇਅਦਬੀ ਸਿੱਖ ਮਾਨਸਿਕਤਾ ਦਾ ਸਦੀਵ ਹਿੱਸਾ ਬਣ ਚੁੱਕੀ ਹੈ ਅਤੇ ਆਉਣ ਵਾਲੀਆਂ ਪੀੜ੍ਹੀਆਂ ਵੀ ਇਸ ਨੂੰ ਕਦੀ ਨਹੀਂ ਭੁੱਲਣਗੀਆਂ।

ਉਨ੍ਹਾਂ ਕਿਹਾ ਕਿ ਸਿੱਖਾਂ ਦੇ ਮੁਕੱਦਸ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਢਹਿ ਢੇਰੀ ਕਰਨ ਵਾਲੀ ਕਾਂਗਰਸ ਜਮਾਤ ਦੇ ਆਗੂਆਂ ਨੂੰ ਪੰਥ ਦੀਆਂ ਗੱਲਾਂ ਕਰਨ ਦਾ ਕੋਈ ਹੱਕ ਨਹੀਂ ਅਤੇ ਸਿੱਖਾਂ ਦੀ ਕਾਤਲ ਜਮਾਤ ਦੇ ਆਗੂਆਂ ਨੂੰ ਆਪਣੀ ਪਾਰਟੀ ਦੇ ਕੁਕਰਮਾਂ ਨੂੰ ਕਦੇ ਨਹੀਂ ਭੁੱਲਣਾ ਚਾਹੀਦਾ।

ਐਡਵੋਕੇਟ ਧਾਮੀ ਨੇ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਸਰਵਉੱਚ ਹੈ ਤੇ ਇਸ ਦੇ ਮਾਨਯੋਗ ਜਥੇਦਾਰ ਸਾਹਿਬ ਦੀ ਸ਼ਾਨ ਬਹੁਤ ਉੱਚੀ ਹੈ। ਪ੍ਰੰਤੂ ਕਾਂਗਰਸ ਦੇ ਇਹ ਆਗੂ ਸ੍ਰੀ ਅਕਾਲ ਤਖ਼ਤ ਸਾਹਿਬ ਦੀਆਂ ਪ੍ਰੰਪਰਾਵਾਂ ਨੂੰ ਢਾਹ ਲਗਾਉਣ ਦੇ ਰਸਤੇ ਤੁਰੇ ਹੋਏ ਹਨ। ਇਨ੍ਹਾਂ ਦਾ ਮੰਤਵ ਕੌਮ ਅੰਦਰ ਦੁਬਿਧਾ ਪੈਦਾ ਕਰਨਾ ਹੈ। ਇਸ ਦੀ ਮਿਸਾਲ ਬੀਤੇ ਦਿਨਾਂ 'ਚ ਆਪੇ ਬਣੇ ਜਥੇਦਾਰਾਂ ਸਾਹਮਣੇ ਇਨ੍ਹਾਂ ਆਗੂਆਂ ਦਾ ਸੜਕ 'ਤੇ ਖੜ੍ਹ ਕੇ ਪੇਸ਼ ਹੋਣਾ ਹੈ। ਇਹ ਲੋਕ ਅਜਿਹੀਆਂ ਹਰਕਤਾਂ ਕੇਵਲ ਪੰਥ ਨੂੰ ਕਮਜ਼ੋਰ ਕਰਨ ਦੀ ਮਨਸ਼ਾ ਨਾਲ ਹੀ ਕਰ ਰਹੇ ਹਨ। ਉਨ੍ਹਾਂ ਸ. ਸੁਖਜਿੰਦਰ ਸਿੰਘ ਰੰਧਾਵਾ ਨੂੰ ਚੇਤਾਵਨੀ ਦਿੱਤੀ ਕਿ ਉਹ ਆਪਣੀ ਹੱਦ ਅੰਦਰ ਰਹਿਣ ਅਤੇ ਪੰਥਕ ਮਸਲਿਆਂ ਵਿਚ ਦਖ਼ਲ ਨਾ ਦੇਣ।੪ ਜਨਵਰੀ

## ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਵਾਪਰੀਆਂ ਘਟਨਾਵਾਂ ਦਾ ਮਾਮਲਾ:

# ਸ਼੍ਰੋਮਣੀ ਕਮੇਟੀ ਪ੍ਰਧਾਨ ਵੱਲੋਂ 7 ਮੈਂਬਰੀ ਕਮੇਟੀ ਗਠਤ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪਿਛਲੇ ਦਿਨੀਂ ਸਰੋਵਰ ਵਿਚ ਗੁਰਬਾਣੀ ਦਾ ਗੁਟਕਾ ਸਾਹਿਬ ਸੁੱਟਣ ਅਤੇ ਇਕ ਵਿਅਕਤੀ ਵੱਲੋਂ ਜੰਗਲਾਂ ਟੱਪ ਕੇ ਬੇਅਦਬੀ ਕਰਨ ਦੀ ਕੋਸ਼ਿਸ਼ ਦੀਆਂ

ਘਟਨਾਵਾਂ ਨੂੰ ਲੈ ਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਇਕ ਕਮੇਟੀ ਗਠਤ ਕੀਤੀ ਗਈ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਕਮੇਟੀ ਦੇ ਗਠਤ ਸਬੰਧੀ ਦਫ਼ਤਰੀ ਆਦੇਸ਼ ਜਾਰੀ ਕੀਤੇ ਹਨ। ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ ਨੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਇਸ ਕਮੇਟੀ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖਾਲਸਾ, ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਸ਼੍ਰੋਮਣੀ ਕਮੇਟੀ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਤੇ ਭਾਈ ਗੁਰਚਰਨ ਸਿੰਘ ਗਰੇਵਾਲ ਅਤੇ ਉੱਘੇ ਸਿੱਖ ਵਿਦਵਾਨ ਡਾ. ਇੰਦਰਜੀਤ ਸਿੰਘ ਗੋਗੋਆਣੀ ਨੂੰ ਸ਼ਾਮਲ ਕੀਤਾ ਗਿਆ ਹੈ। ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ ਨੂੰ ਇਸ ਕਮੇਟੀ ਦੇ ਕੋਆਰਡੀਨੇਟਰ ਲਗਾਇਆ ਹੈ।੪ ਜਨਵਰੀ

# ਸੋਸ਼ਲ ਮੀਡੀਆ 'ਤੇ ਸਿੱਖਾਂ ਨੂੰ ਬਦਨਾਮ ਕਰਨ ਦਾ ਸ਼੍ਰੋਮਣੀ ਕਮੇਟੀ ਵੱਲੋਂ ਸਖ਼ਤ ਨੋਟਿਸ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੋਸ਼ਲ ਮੀਡੀਆ 'ਤੇ ਸਿੱਖ ਕੌਮ ਨੂੰ ਬਦਨਾਮ ਕਰਨ ਵਾਲੀਆਂ ਪੋਸਟਾਂ ਦਾ ਸਖ਼ਤ ਨੋਟਿਸ ਲਿਆ ਹੈ। ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਅੰਮ੍ਰਿਤਸਰ ਦੇ ਪੁਲਿਸ ਕਮਿਸ਼ਨਰ ਨੂੰ ਇਕ ਪੱਤਰ ਲਿਖਿਆ ਗਿਆ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਿਥੇ ਸਿੱਖਾਂ ਨੂੰ ਬਦਨਾਮ ਕਰਨ ਦੀ ਇਸ ਘਿਨੌਣੀ ਹਰਕਤ ਦੀ ਕਰੜੀ ਨਿੰਦਾ ਕੀਤੀ ਹੈ, ਉਥੇ ਹੀ ਸਰਕਾਰਾਂ ਨੂੰ ਅਜਿਹੇ ਲੋਕਾਂ ਖਿਲਾਫ ਸਖ਼ਤ ਕਾਰਵਾਈ ਕਰਨ ਦੀ ਮੰਗੀ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਹੈ ਕਿ ਸਿੱਖ ਕੌਮ ਗੁਰੂ ਸਾਹਿਬਾਨ ਦੇ ਦਰਸਾਏ ਮਾਰਗ 'ਤੇ ਚੱਲਦਿਆਂ ਹਮੇਸ਼ਾ ਹੀ ਔਰਤਾਂ ਦਾ ਸਤਿਕਾਰ ਕਰਦੀ ਹੈ, ਪਰੰਤੂ ਸਿੱਖਾਂ ਨੂੰ ਬਦਨਾਮ ਕਰਨ ਵਾਲੀਆਂ ਸ਼ਕਤੀਆਂ ਨੂੰ ਸਿੱਖ ਕੌਮ ਦੀਆਂ ਸ਼ਾਨਦਾਰ ਰਵਾਇਤਾਂ ਅਤੇ ਹਰਇਕ ਦਾ ਸਤਿਕਾਰ ਕਰਨ ਦਾ ਸੁਭਾਅ ਹਜ਼ਮ ਨਹੀਂ ਹੋ ਰਿਹਾ। ਉਨ੍ਹਾਂ ਕਿਹਾ ਕਿ ਅਜਿਹੀ ਹੀ ਮੰਦਭਾਵਨਾ ਨਾਲ ਬੀਤੇ ਦਿਨਾਂ 'ਚ 'ਬੁੱਲੀ ਬਾਈ ਐਪ' 'ਤੇ ਮੁਸਲਮਾਨ ਔਰਤਾਂ ਨੂੰ ਬਦਨਾਮ ਕਰਨ ਵਾਲੀਆਂ ਪੋਸਟਾਂ ਨੂੰ ਕੁਝ ਸ਼ਰਾਰਤੀ ਲੋਕਾਂ ਵੱਲੋਂ ਸੋਸ਼ਲ ਮੀਡੀਆ ਪਲੇਟਫਾਰਮਾਂ 'ਤੇ ਸਿੱਖ ਨਾਵਾਂ ਵਾਲੇ ਫਰਜ਼ੀ ਖਾਤਿਆਂ 'ਤੇ ਸ਼ੇਅਰ ਕਰਕੇ ਸਿੱਖਾਂ ਨੂੰ ਬਦਨਾਮ ਕਰਨ ਦੀ ਹਰਕਤ ਕੀਤੀ ਗਈ ਹੈ। ਉਨ੍ਹਾਂ ਕਿਹਾ ਕਿ ਭਾਵੇਂ ਇਸ ਬੁੱਲੀ ਬਾਈ ਐਪ ਦੇ ਮਾਮਲੇ ਵਿਚ ਕੁਝ ਲੋਕਾਂ ਦੀ ਗ੍ਰਿਫ਼ਤਾਰੀ ਵੀ ਹੋ ਚੁੱਕੀ ਹੈ, ਪਰ ਇਸ ਮਾਮਲੇ 'ਚ ਸਿੱਖਾਂ ਨੂੰ ਬਦਨਾਮ ਕਰਨ ਵਾਲੇ ਹਰ ਵਿਅਕਤੀ ਦਾ ਪਰਦਾਫਾਸ਼ ਹੋਣਾ ਚਾਹੀਦਾ ਹੈ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਨੇ ਇਸ ਸਬੰਧ ਵਿਚ ਪੁਲਿਸ ਕਮਿਸ਼ਨਰ ਅੰਮ੍ਰਿਤਸਰ ਨੂੰ ਸਾਈਬਰ ਕਰਾਇਮ ਵਿਭਾਗ ਰਾਹੀਂ ਪਤਾ ਲਗਾਉਣ ਲਈ ਪੱਤਰ ਲਿਖਿਆ ਹੈ। ਉਨ੍ਹਾਂ ਕਿਹਾ ਕਿ ਗ਼ੈਰ-ਇਖਲਾਕੀ ਪੋਸਟਾਂ ਨੂੰ ਸਿੱਖ ਨਾਵਾਂ ਵਾਲੇ ਫਰਜ਼ੀ ਸੋਸ਼ਲ ਮੀਡੀਆ ਖਾਤਿਆਂ 'ਤੇ ਸ਼ੇਅਰ ਕਰਨ ਵਾਲੇ ਲੋਕਾਂ ਨੂੰ ਬਖ਼ਸ਼ਿਆ ਨਹੀਂ ਜਾਣਾ ਚਾਹੀਦਾ।

ਦੱਸਣਯੋਗ ਹੈ ਕਿ ਬੁੱਲੀ ਬਾਈ ਐਪ ਕੇਸ 'ਚ ਮੁੰਬਈ ਆਦਿ ਥਾਵਾਂ ਤੋਂ ਦੋ ਦੋਸ਼ੀਆਂ ਵਿਸ਼ਾਲ ਕੁਮਾਰ ਅਤੇ ਸ਼ਵੇਤਾ ਸਿੰਘ ਨੂੰ ਗ੍ਰਿਫ਼ਤਾਰ ਕੀਤਾ ਜਾ ਚੁੱਕਾ ਹੈ। ਮੀਡੀਆ ਰਿਪੋਰਟਾਂ ਅਨੁਸਾਰ ਉਕਤ ਦੋਸ਼ੀਆਂ ਬਾਰੇ ਪੁਲਿਸ ਨੇ ਸ਼ੁਰੂਆਤੀ ਜਾਂਚ ਵਿਚ ਦੱਸਿਆ ਹੈ ਕਿ ਉਨ੍ਹਾਂ ਵੱਲੋਂ ਟਵਿਟਰ ਅਤੇ ਹੋਰ ਡਿਜੀਟਲ ਪਲੇਟਫਾਰਮਾਂ 'ਤੇ 'ਖਾਲਸਾ ਸੁਪਰੇਮਿਸਟ', 'ਜੱਟ ਖਾਲਸਾ', 'ਜਸਟਿਸ ਫਾਰ ਸਿੱਖਜ਼', ਆਦਿ ਸਿੱਖ ਨਾਵਾਂ ਦੀ ਦੁਰਵਰਤੋਂ ਕਰਕੇ ਅੰਤਰਰਾਸ਼ਟਰੀ ਪੱਧਰ 'ਤੇ ਸਿੱਖਾਂ ਨੂੰ ਬਦਨਾਮ ਕਰਨ ਦੀ ਕੋਝੀ ਹਰਕਤ ਕੀਤੀ ਹੈ।੫ ਜਨਵਰੀ

# ਸ਼ਰਧਾਲੂ ਵੱਲੋਂ ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਜੀ ਵਿਖੇ ਪ੍ਰਸ਼ਾਦੇ ਤਿਆਰ ਕਰਨ ਵਾਲੀ ਮਸ਼ੀਨ ਭੇਟ

ਅੰਮ੍ਰਿਤਸਰ- ਗੁਰੂ ਘਰ ਦੇ ਇਕ ਸ਼ਰਧਾਲੂ ਪਰਿਵਾਰ ਵੱਲੋਂ ਅੱਜ ਗੁਰਦੁਆਰਾ ਸ਼ਹੀਦ ਗੰਜ ਸ਼ਹੀਦ ਬਾਬਾ ਦੀਪ ਸਿੰਘ ਜੀ ਵਿਖੇ ਲੰਗਰ 'ਚ ਪ੍ਰਸ਼ਾਦੇ ਤਿਆਰ ਕਰਨ ਵਾਲੀ ਮਸ਼ੀਨ ਭੇਟ ਕੀਤੀ ਗਈ। ਗੁਰਦੁਆਰਾ ਸਾਹਿਬ ਦੇ ਲੰਗਰ ਹਾਲ ਵਿਖੇ ਸਥਾਪਿਤ ਕੀਤੀ ਇਸ ਮਸ਼ੀਨ ਦੀ ਸ਼ੁਰੂਆਤ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਜੀ ਨੇ ਕੀਤੀ। ਇਸ ਤੋਂ ਪਹਿਲਾਂ ਗੁਰਦੁਆਰਾ ਸਾਹਿਬ ਦੇ ਗ੍ਰੰਥੀ ਭਾਈ ਕੁਲਵਿੰਦਰ ਸਿੰਘ ਨੇ ਅਰਦਾਸ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਜਿਥੇ ਸੰਗਤਾਂ ਸ਼ਰਧਾ ਨਾਲ ਗੁਰੂ ਘਰ ਨਤਮਸਤਕ ਹੁੰਦੀਆਂ ਹਨ, ਉਥੇ ਹੀ ਆਪਣੀ ਸਮਰੱਥਾ ਅਨੁਸਾਰ ਗੁਰੂ ਘਰ ਦੀਆਂ ਸੇਵਾਵਾਂ ਕਰਕੇ ਆਪਣੇ ਆਪ ਨੂੰ ਵਡਭਾਗਾ ਮਹਿਸੂਸ ਕਰਦੀਆਂ ਹਨ। ਉਨ੍ਹਾਂ ਕਿਹਾ ਕਿ ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਜੀ ਵਿਖੇ ਵੱਡੀ ਗਿਣਤੀ ਵਿਚ ਸੰਗਤਾਂ ਨਤਮਸਤਕ ਹੁੰਦੀਆਂ ਹਨ ਅਤੇ ਗੁਰੂ ਕੇ ਲੰਗਰ 'ਚੋਂ ਪ੍ਰਸ਼ਾਦਾ ਛਕਦੀਆਂ ਹਨ। ਉਨ੍ਹਾਂ ਕਿਹਾ ਕਿ ਗੁਰੂ ਘਰ ਦੇ ਇਕ ਸੇਵਕ ਪਰਿਵਾਰ ਨੇ ਸੰਗਤਾਂ ਦੀ ਵਧਦੀ ਆਮਦ ਦੇ ਮੱਦੇਨਜ਼ਰ ਅੱਜ ਲੰਗਰ ਵਿਚ ਪ੍ਰਸ਼ਾਦੇ ਤਿਆਰ ਕਰਨ ਲਈ ਇਕ ਮਸ਼ੀਨ ਭੇਟ ਕੀਤੀ ਹੈ, ਜੋ ਇਕ ਘੰਟੇ ਵਿਚ ਚਾਰ ਹਜ਼ਾਰ ਦੇ ਕਰੀਬ ਪ੍ਰਸ਼ਾਦੇ ਤਿਆਰ ਕਰਦੀ ਹੈ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੇਵਕ ਪਰਿਵਾਰ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ। ਇਸ ਮੌਕੇ ਹੋਰਨਾਂ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਮੈਂਬਰ ਜਥੇਦਾਰ ਬਾਵਾ ਸਿੰਘ ਗੁਮਾਨਪੁਰਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਗੁਰਦੁਆਰਾ ਸ਼ਹੀਦ ਗੰਜ ਸਾਹਿਬ ਦੇ ਮੈਨੇਜਰ ਸ. ਹਰਪ੍ਰੀਤ ਸਿੰਘ ਤੇ ਸ. ਸੁਖਰਾਜ ਸਿੰਘ, ਸ. ਪਰਮਜੀਤ ਸਿੰਘ, ਸ. ਬਿਕਰਮਜੀਤ ਸਿੰਘ ਅਤੇ ਹੋਰ ਮੌਜੂਦ ਸਨ। ੫ ਜਨਵਰੀ

# ਐਡਵੋਕੇਟ ਧਾਮੀ ਨੇ ਬਰਤਾਨਵੀ ਬੀਬੀ ਹਰਪ੍ਰੀਤ ਕੌਰ ਚੰਦੀ ਨੂੰ ਦਿੱਤੀ ਵਧਾਈ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬਰਤਾਨਵੀ ਮੂਲ ਦੀ ਸਿੱਖ ਮਹਿਲਾ ਫ਼ੌਜੀ ਅਧਿਕਾਰੀ ਕੈਪਟਨ ਹਰਪ੍ਰੀਤ ਕੌਰ ਚੰਦੀ ਨੂੰ ਉਸ ਵੱਲੋਂ ਕੀਤੀ ਗਈ ਵਿਸ਼ੇਸ਼ ਪ੍ਰਾਪਤੀ 'ਤੇ ਵਧਾਈ ਦਿੱਤੀ ਹੈ। ਕੈਪਟਨ ਹਰਪ੍ਰੀਤ ਕੌਰ ਚੰਦੀ ਨੇ ਦੱਖਣੀ ਧਰੁਵ ਦੀ ਇਕੱਲੇ ਯਾਤਰਾ ਪੂਰੀ ਕਰਨ ਦਾ ਇਤਿਹਾਸ ਰਚਿਆ ਹੈ। ਉਹ ਦੁਨੀਆਂ ਦੀ ਪਹਿਲੀ ਸਿੱਖ ਮਹਿਲਾ ਹੈ, ਜਿਸ ਨੇ ਇਹ ਪ੍ਰਾਪਤੀ ਕੀਤੀ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਬਰਤਾਨਵੀ ਸਿੱਖ ਮਹਿਲਾ ਨੂੰ ਸ਼ੁਭ ਕਾਮਨਾਵਾਂ ਭੇਟ ਕਰਦਿਆਂ ਉਸ ਤੋਂ ਹੋਰ ਵੱਡੀਆਂ ਪ੍ਰਾਪਤੀਆਂ ਦੀ ਕਾਮਨਾ ਕੀਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਪੂਰੇ ਵਿਸ਼ਵ ਵਿਚ ਫੈਲੇ ਸਿੱਖ ਵੱਖ-ਵੱਖ ਦੇਸ਼ਾਂ ਅੰਦਰ ਪ੍ਰਾਪਤੀਆਂ ਕਰ ਕੇ ਸਿੱਖ ਕੌਮ ਦਾ ਨਾਂ ਰੌਸ਼ਨ ਕਰ ਰਹੇ ਹਨ। ਉਨ੍ਹਾਂ ਕਿਹਾ ਕਿ ਜਦੋਂ ਵੀ ਕਿਸੇ ਸਿੱਖ ਵੱਲੋਂ ਕੋਈ ਵੱਡੀ ਪ੍ਰਾਪਤੀ ਕੀਤੀ ਜਾਂਦੀ ਹੈ ਤਾਂ ਪੂਰੀ ਕੌਮ ਦਾ ਸਿਰ ਫਖਰ ਨਾਲ ਉੱਚਾ ਹੁੰਦਾ ਹੈ।

# ਅਜਨਾਲਾ ਨੇੜਲੇ ਪਿੰਡ ਭੱਗੂਪੁਰ ਵਿਖੇ ਵਾਪਰੀ ਬੇਅਦਬੀ ਦੀ ਘਟਨਾ ਦੀ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕੀਤੀ ਸਖਤ ਨਿੰਦਾ

ਅੰਮ੍ਰਿਤਸਰ- ਅਜਨਾਲਾ ਨੇੜਲੇ ਪਿੰਡ ਭੱਗੂਪੁਰ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ

ਦੀ ਵਾਪਰੀ ਘਟਨਾ ਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼ਖਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਸਿੱਖਾਂ ਲਈ ਸਰਵਉੱਚ ਹੈ, ਜਿਸ ਦੀ ਬੇਅਦਬੀ ਦੀਆਂ ਘਟਨਾਵਾਂ ਸਿੱਖ ਮਾਨਸਿਕਤਾ ਨੂੰ ਪੀੜ੍ਹਾ ਦਿੰਦੀਆਂ ਹਨ। ਉਨ੍ਹਾਂ ਕਿਹਾ ਕਿ ਕੁਝ ਪੰਥ ਦੋਖੀ ਲੋਕ ਸਿੱਖਾਂ ਦੀਆਂ ਭਾਵਨਾਵਾਂ ਨਾਲ ਖਿਲਵਾੜ ਕਰਦੇ ਹਨ, ਪਰ ਬੇਅਦਬੀ ਕਰਨ ਵਾਲੇ ਫੜ੍ਹੇ ਗਏ ਦੋਸ਼ੀਆਂ ਨੂੰ ਪੁਲਿਸ ਵੱਲੋਂ ਵੀ ਮਾਨਸਿਕ ਰੋਗੀ ਕਹਿ ਕੇ ਪਲ੍ਹਾ ਝਾੜ ਲਿਆ ਜਾਂਦਾ ਹੈ। ਉਨ੍ਹਾਂ ਕਿਹਾ ਕਿ ਅੱਜ ਦੀ ਘਟਨਾ ਦਾ ਪਤਾ ਲੱਗਣ ਤੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ ਤੇ ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕ ਭਾਈ ਬਲਕਾਰ ਸਿੰਘ ਨੂੰ ਮੌਕੇ ਤੇ ਭੇਜਿਆ ਗਿਆ ਹੈ, ਤਾਂ ਜੋ ਘਟਨਾ ਦੀ ਪੂਰੀ ਜਾਣਕਾਰੀ ਪ੍ਰਾਪਤ ਕੀਤੀ ਜਾ ਸਕੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਘਟਨਾ ਦਾ ਫੜਿਆ ਗਿਆ ਦੋਸ਼ੀ ਪੁਲਿਸ ਦੇ ਕੋਲ ਹੈ, ਜਿਸ ਪਾਸੋਂ ਬੇਅਦਬੀ ਦੀਆਂ ਘਟਨਾਵਾਂ ਦੇ ਪਿੱਛੇ ਕੰਮ ਕਰਦੀਆਂ ਤਾਕਤਾਂ ਦਾ ਪਤਾ ਲਗਾਉਣਾ ਜ਼ਰੂਰੀ ਹੈ। ਉਨ੍ਹਾਂ ਸਰਕਾਰ ਨੂੰ ਚੇਤਾਵਨੀ ਦਿੰਦਿਆਂ ਕਿਹਾ ਕਿ ਗੁਰਬਾਣੀ ਦੀ ਬੇਅਦਬੀ ਕਰਨ ਵਾਲੇ ਅਸਲ ਦੋਸ਼ੀਆਂ ਤੱਕ ਨਾ ਪਹੁੰਚਣ ਕਰਕੇ ਸੰਗਤਾਂ ਅੰਦਰ ਭਾਰੀ ਰੋਸ ਹੈ। ਸਰਕਾਰ ਨੂੰ ਸੰਗਤਾਂ ਦੀਆਂ ਭਾਵਨਾਵਾਂ ਅਨੁਸਾਰ ਕਾਰਵਾਈ ਕਰਨੀ ਚਾਹੀਦੀ ਹੈ।੫ ਜਨਵਰੀ

# ਗੁਰਮਤਿ ਸੰਗੀਤ ਅਕੈਡਮੀ ਸ੍ਰੀ ਅਨੰਦਪੁਰ ਸਾਹਿਬ ਦਾ ਨਾਮ ਪਦਮਸ੍ਰੀ ਪ੍ਰੋ: ਕਰਤਾਰ ਸਿੰਘ ਦੇ ਨਾਮ 'ਤੇ ਰੱਖਿਆ ਜਾਵੇਗਾ- ਐਡਵੋਕੇਟ ਧਾਮੀ

## ਕੇਂਦਰੀ ਸਿੱਖ ਅਜਾਇਬਘਰ 'ਚ ਸਥਾਪਤ ਹੋਵੇਗੀ ਪ੍ਰੋ: ਕਰਤਾਰ ਸਿੰਘ ਦੀ ਤਸਵੀਰ- ਐਡਵੋਕੇਟ ਧਾਮੀ

ਅੰਮ੍ਰਿਤਸਰ/ਲੁਧਿਆਣਾ- ਗੁਰਮਤਿ ਸੰਗੀਤ ਦੇ ਉਸਤਾਦ ਪਦਮਸ੍ਰੀ ਪ੍ਰੋ: ਕਰਤਾਰ ਸਿੰਘ ਨਮਿਤ ਅੰਤਿਮ ਅਰਦਾਸ ਸਮਾਗਮ ਗੁਰਦੁਆਰਾ ਸ੍ਰੀ ਗੁਰੂ ਸਿੰਘ ਸਭਾ ਮਾਡਲ ਟਾਊਨ, ਐਕਸਟੈਂਸ਼ਨ ਲੁਧਿਆਣਾ ਵਿਖੇ ਕਰਵਾਇਆ ਗਿਆ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਨੇ ਪ੍ਰੋ: ਕਰਤਾਰ ਸਿੰਘ ਨੂੰ ਨਿੱਘੀ ਸ਼ਰਧਾਂਜਲੀ ਭੇਟ ਕੀਤੀ। ਇਸ ਮੌਕੇ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਗੁਰਮਤਿ ਸੰਗੀਤ ਦੇ ਸ਼੍ਰੋਮਣੀ ਉਸਤਾਦ ਦਾ ਅਕਾਲ ਚਲਾਣਾ ਸਮੁੱਚੇ ਸਿੱਖ ਪੰਥ ਲਈ ਬਹੁਤ ਵੱਡਾ ਘਾਟਾ ਹੈ, ਜਿਸ ਨੂੰ ਪੂਰਾ ਨਹੀਂ ਕੀਤਾ ਜਾ ਸਕਦਾ। ਉਨ੍ਹਾਂ ਕਿਹਾ ਕਿ ਉਸਤਾਦ ਕੀਰਤਨੀਏ ਪ੍ਰੋ: ਕਰਤਾਰ ਸਿੰਘ ਵੱਲੋਂ ਗੁਰਮਤਿ ਸੰਗੀਤ ਕਲਾਂ ਨੂੰ ਪ੍ਰਫੁੱਲਤ ਕਰਨ ਲਈ ਅਣਥੱਕ ਯਤਨ ਅਤੇ ਉਪਰਾਲੇ ਕੀਤੇ ਗਏ। ਸ਼੍ਰੋਮਣੀ ਕਮੇਟੀ ਪ੍ਰੋ: ਕਰਤਾਰ ਸਿੰਘ ਦੀ ਨਿੱਘੀ ਯਾਦ ਨੂੰ ਸਦੀਵੀਂ ਤੌਰ 'ਤੇ ਕਾਇਮ ਰੱਖਣ ਲਈ ਵਚਨਬੱਧ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਗੁਰਮਤਿ ਸੰਗੀਤ ਅਕੈਡਮੀ ਸ੍ਰੀ ਅਨੰਦਪੁਰ ਸਾਹਿਬ ਦਾ ਨਾਮ ਪ੍ਰੋ: ਕਰਤਾਰ ਸਿੰਘ ਦੇ ਨਾਮ 'ਤੇ ਰੱਖਣ ਦਾ ਐਲਾਨ ਕਰਦਿਆਂ ਕਿਹਾ ਕਿ ਗੁਰਮਤਿ ਸੰਗੀਤ ਦੀ ਸਿਖਲਾਈ ਪ੍ਰਾਪਤ ਕਰਨ ਵਾਲੇ ਵਿਦਿਆਰਥੀ ਪ੍ਰੋ: ਕਰਤਾਰ ਸਿੰਘ ਦੇ ਕਾਰਜਾਂ ਤੋਂ ਸੇਧ ਲੈ ਕੇ ਪੁਰਤਾਨ ਕੀਰਤਨ ਸ਼ੈਲੀ ਵਿਚ ਨਿਪੁੰਨ ਹੋ ਸਕਣਗੇ। ਉਨ੍ਹਾਂ ਕੇਂਦਰੀ ਸਿੱਖ ਅਜਾਇਬਘਰ ਵਿਖੇ ਪ੍ਰੋ: ਕਰਤਾਰ ਸਿੰਘ ਦੀ ਤਸਵੀਰ ਲਗਾਉਣ ਦਾ ਵੀ ਐਲਾਨ

ਕੀਤਾ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਅਤੇ ਜਵੱਦੀ ਟਕਸਾਲ ਦੇ ਮੁੱਖੀ ਬਾਬਾ ਅਮੀਰ ਸਿੰਘ ਨੇ ਵੀ ਪ੍ਰੋ: ਕਰਤਾਰ ਸਿੰਘ ਨੂੰ ਆਪਣਾ ਸਤਿਕਾਰ ਭੇਟ ਕਰਦਿਆਂ ਉਨ੍ਹਾਂ ਦੇ ਸਾਦਗੀ ਭਰੇ ਜੀਵਨ ਅਤੇ ਰਵਾਇਤੀ ਪੁਰਤਾਨ ਕੀਰਤਨ ਸ਼ੈਲੀ ਦੀ ਕਲਾਂ ਨੂੰ ਪ੍ਰਫੁੱਲਤ ਕਰਨ ਲਈ ਪਾਏ ਯੋਗਦਾਨ ਦੀ ਸਰਾਹਨਾ ਕੀਤੀ।

ਇਸ ਮੌਕੇ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਅਮਰਜੀਤ ਸਿੰਘ ਚਾਵਲਾ, ਸ. ਪ੍ਰਿਤਪਾਲ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਜਵੱਦੀ ਟਕਸਾਲ ਦੇ ਮੁੱਖੀ ਬਾਬਾ ਅਮੀਰ ਸਿੰਘ, ਗੁਰਦੁਆਰਾ ਸ੍ਰੀ ਗੁਰੂ ਸਿੰਘ ਸਭਾ ਮਾਡਲ ਟਾਊਨ ਦੇ ਪ੍ਰਧਾਨ ਸ. ਇੰਦਰਜੀਤ ਸਿੰਘ ਮੱਕੜ, ਸੀਨੀਅਰ ਅਕਾਲੀ ਆਗੂ ਸ. ਮਹੇਸ਼ਇੰਦਰ ਸਿੰਘ ਗਰੇਵਾਲ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਵੱਲੋਂ ਪ੍ਰੋ: ਕਰਤਾਰ ਸਿੰਘ ਦੇ ਸਪੁੱਤਰਾਂ ਐਡਵੋਕੇਟ ਅਮਰਜੀਤ ਸਿੰਘ, ਅੰਮ੍ਰਿਤਪਾਲ ਸਿੰਘ ਅਤੇ ਉਨ੍ਹਾਂ ਦੇ ਸਵਰਗੀ ਪੁੱਤਰ ਇੰਦਰਪਾਲ ਸਿੰਘ ਦੇ ਬੇਟੇ ਨੂੰ ਦਸਤਾਰਾਂ ਭੇਟ ਕੀਤੀਆਂ। ਇਸ ਤੋਂ ਪਹਿਲਾਂ ਪੰਥ ਦੇ ਪ੍ਰਸਿੱਧ ਕੀਰਤਨੀ ਜਥਿਆਂ ਅਤੇ ਪ੍ਰੋ: ਕਰਤਾਰ ਸਿੰਘ ਤੋਂ ਗੁਰਮਤਿ ਸੰਗੀਤ ਦੀ ਸਿਖਲਾਈ ਪ੍ਰਾਪਤ ਕਰਨ ਵਾਲੇ ਵਿਦਿਆਰਥੀਆਂ ਦੇ ਜਥਿਆਂ ਨੇ ਵੈਰਾਗਮਈ ਕੀਰਤਨ ਕੀਤਾ। ਅੰਤਿਮ ਅਰਦਾਸ ਸਮਾਗਮ ਵਿਚ ਪੁੱਜੀਆਂ ਸ਼ਖ਼ਸੀਅਤਾਂ ਅਤੇ ਸੰਗਤਾਂ ਦਾ ਸ. ਗੁਰਵਿੰਦਰ ਸਿੰਘ ਵੱਲੋਂ ਧੰਨਵਾਦ ਕੀਤਾ ਗਿਆ। ਇਸ ਮੌਕੇ ਬਾਬਾ ਅਜੀਤ ਸਿੰਘ, ਅਕਾਲੀ ਦਲ ਲੁਧਿਆਣਾ ਸ਼ਹਿਰੀ ਦੇ ਪ੍ਰਧਾਨ ਸ. ਹਰਭਜਨ ਸਿੰਘ ਡੰਗ, ਸ. ਬਲਵਿੰਦਰ ਸਿੰਘ ਭੁੱਲਰ, ਸ. ਅਨੁਰਾਗ ਸਿੰਘ, ਸ. ਜਸਬੀਰ ਸਿੰਘ ਪੰਜਾਬੀ ਪਟਿਆਲਾ ਯੂਨੀਵਰਸਿਟੀ, ਸ. ਰਣਜੀਤ ਸਿੰਘ ਖਾਲਸਾ ਸਮੇਤ ਹੋਰ ਸ਼ਖ਼ਸੀਅਤਾਂ ਹਾਜ਼ਰ ਸਨ।੭ ਜਨਵਰੀ

# ਗੁਰਦੁਆਰਾ ਝੰਡਾ ਬੁੰਗਾ ਸਾਹਿਬ ਵਿਖੇ ਸ਼ਹੀਦ ਭਾਈ ਸਤਵੰਤ ਸਿੰਘ ਤੇ ਸ਼ਹੀਦ ਭਾਈ ਕੇਹਰ ਸਿੰਘ ਦੀ ਬਰਸੀ ਮਨਾਈ

ਅੰਮ੍ਰਿਤਸਰ- ਸ੍ਰੀ ਦਰਬਾਰ ਸਾਹਿਬ ਸਮੂਹ 'ਚ ਸਥਿਤ ਗੁਰਦੁਆਰਾ ਝੰਡਾ ਬੁੰਗਾ ਸਾਹਿਬ ਵਿਖੇ ਸ਼ਹੀਦ ਭਾਈ ਸਤਵੰਤ ਸਿੰਘ ਅਤੇ ਸ਼ਹੀਦ ਭਾਈ ਕੇਹਰ ਸਿੰਘ ਦੀ ਬਰਸੀ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸੁਭਦੀਪ ਸਿੰਘ ਦੇ ਜਥੇ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਨਾਲ ਜੋੜਿਆ। ਅਰਦਾਸ ਭਾਈ ਪ੍ਰੇਮ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਨੇ ਸਰਵਣ ਕਰਵਾਇਆ। ਸਮਾਗਮ ਦੌਰਾਨ ਸ਼ਹੀਦ ਭਾਈ ਸਤਵੰਤ ਸਿੰਘ ਦੇ ਭਰਾ ਭਾਈ ਵਰਿਆਮ ਸਿੰਘ ਸਮੇਤ ਹੋਰਾਂ ਨੂੰ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਐਡਵੋਕੇਟ ਭਗਵੰਤ ਸਿੰਘ ਸਿਆਲਕਾ ਨੇ ਗੁਰੂ ਬਖ਼ਸ਼ਿਸ਼ ਸਿਰੋਪਾਓ ਦਿੱਤੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਮਲਕੀਤ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਘੇਲ ਸਿੰਘ, ਮੀਤ ਮੈਨੇਜਰ ਸ. ਨਿਸ਼ਾਨ ਸਿੰਘ, ਸਾਬਕਾ ਵਧੀਕ ਮੈਨੇਜਰ ਸ. ਹਰਜਿੰਦਰ ਸਿੰਘ, ਭਾਈ ਜਰਨੈਲ ਸਿੰਘ ਸਖੀਰਾ, ਭਾਈ ਬੇਅੰਤ ਸਿੰਘ ਖਿਆਲਾ ਸਮੇਤ ਸੰਗਤਾਂ ਮੌਜੂਦ ਸਨ। ੬ ਜਨਵਰੀ

# ਪ੍ਰਧਾਨ ਮੰਤਰੀ ਮਾਮਲੇ 'ਚ ਸਿੱਖਾਂ ਖਿਲਾਫ ਫੈਲਾਈ ਜਾ ਰਹੀ ਨਫ਼ਰਤ ਦੇਸ਼ ਹਿੱਤ ਵਿਚ ਨਹੀਂ- ਐਡਵੋਕੇਟ ਧਾਮੀ

ਅੰਮ੍ਰਿਤਸਰ- ਭਾਰਤ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਦੀ ਪੰਜਾਬ ਫੇਰੀ ਦੌਰਾਨ ਵਾਪਰੇ ਘਟਨਾਕ੍ਰਮ ਮਗਰੋਂ ਜਿਸ ਤਰ੍ਹਾਂ ਸਿੱਖਾਂ ਨੂੰ ਸ਼ੋਸ਼ਲ ਮੀਡੀਏ 'ਤੇ ਨਫ਼ਰਤੀ ਟਿਪਣੀਆਂ ਦੁਆਰਾ ਨਿਸ਼ਾਨਾ ਬਣਾਇਆ ਜਾ ਰਿਹਾ ਹੈ, ਉਹ ਦੇਸ਼ ਦੇ ਹਿੱਤ ਵਿਚ ਨਹੀਂ ਹੈ। ਇਹ ਪ੍ਰਗਟਾਵਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਕ ਪ੍ਰੈੱਸ ਬਿਆਨ ਰਾਹੀਂ ਕੀਤਾ। ਉਨ੍ਹਾਂ ਕਿਹਾ ਕਿ ਪ੍ਰਧਾਨ ਮੰਤਰੀ ਦੀ ਪੰਜਾਬ ਫੇਰੀ ਦੌਰਾਨ ਵਾਪਰੀ ਘਟਨਾ ਸਰਕਾਰਾਂ ਤੇ ਸੁਰੱਖਿਆ ਏਜੰਸੀਆਂ ਦੀ ਨਾਕਾਮੀ ਤਾਂ ਹੋ ਸਕਦੀ ਹੈ ਪਰ ਇਸ 'ਤੇ ਸਿੱਖਾਂ ਨੂੰ ਨਿਸ਼ਾਨਾ ਬਣਾਉਣਾ ਗਲਤ ਹੈ। ਉਨ੍ਹਾਂ ਕਿਹਾ ਕਿ ਸਿੱਖ ਦੇਸ਼ ਦੇ ਸੁਹਿਰਦ ਨਾਗਰਿਕ ਹਨ, ਜੋ ਦੇਸ਼ ਦੀ ਤਰੱਕੀ ਲਈ ਆਪਣਾ ਵੱਡਾ ਯੋਗਦਾਨ ਪਾ ਰਹੇ ਹਨ। ਸਿੱਖਾਂ ਦੀਆਂ ੮੦ ਫੀਸਦੀ ਤੋਂ ਵੱਧ ਕੁਰਬਾਨੀਆਂ ਕਰਕੇ ਹੀ ਸਮੁੱਚੇ ਦੇਸ਼ ਦੀ ਅਖੰਡਤਾ ਕਾਇਮ ਹੈ। ਉਨ੍ਹਾਂ ਕਿਹਾ ਕਿ ਸ੍ਰੀ ਨਰਿੰਦਰ ਮੋਦੀ ਦੀ ਘਟਨਾ ਨੂੰ ਲੈ ਕੇ ਸੋਚੀ ਸਮਝੀ ਸਾਜਿਸ਼ ਤਹਿਤ ਸੋਸ਼ਲ ਮੀਡੀਆ 'ਤੇ ਸਿੱਖਾਂ ਨੂੰ ਨਿਸ਼ਾਨਾ ਬਣਾਇਆ ਜਾ ਰਿਹਾ ਹੈ। ਭਾਜਪਾ ਦੇ ਕੁਝ ਆਗੂਆਂ ਵੱਲੋਂ ਸਿੱਖਾਂ ਨੂੰ ੧੯੮੪ ਤੋਂ ਵੀ ਭਿਆਨਕ ਨਤੀਜਿਆਂ ਤੱਕ ਦੀ ਗੱਲ ਕਹਿ ਕੇ ਸਿੱਖਾਂ ਦੇ ਜਜਬਾਤਾਂ ਨਾਲ ਖੇਡਿਆਂ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਇਸ ਦੀ ਉਦਾਹਰਨ ਭਾਜਪਾ ਦੇ ਯੂ.ਪੀ. ਤੋਂ ਇਕ ਵਿਧਾਇਕ ਦਾ ਸਾਹਮਣੇ ਆਇਆ ਟਵੀਟ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਦੇਸ਼ ਦੇ ਕਿਸੇ ਵੀ ਉੱਚ ਆਗੂ ਦੀ ਸੁਰੱਖਿਆ ਲਈ ਸਬੰਧਤ ਏਜੰਸੀਆਂ ਤੇ ਫੋਰਸਾਂ ਜ਼ੁੰਮੇਵਾਰ ਹੁੰਦੀਆਂ ਹਨ ਅਤੇ ਸਰਕਾਰਾਂ ਨੇ ਵੀ ਸਮੇਂ ਸਿਰ ਪ੍ਰਬੰਧ ਕਰਨੇ ਹੁੰਦੇ ਹਨ। ਦੁੱਖ ਇਸ ਗੱਲ ਦਾ ਹੈ ਕਿ ਸਰਕਾਰਾਂ ਦੀ ਢਿੱਲ-ਮੱਠ ਕਰਕੇ ਪ੍ਰਧਾਨ ਮੰਤਰੀ ਵਾਪਿਸ ਮੁੜੇ ਹਨ ਪਰ ਇਸ ਸਭ ਨੂੰ ਫਿਰਕੂ ਰੰਗਤ ਦਿੱਤੀ ਜਾ ਰਹੀ ਹੈ। ਉਨ੍ਹਾਂ ਕਿਹਾ ਕਿ ਸਿੱਖਾਂ ਨੂੰ ਇਸ ਮਾਮਲੇ ਤੋਂ ਵੱਖ ਰੱਖਿਆ ਜਾਣਾ ਚਾਹੀਦਾ ਹੈ ਅਤੇ ਇਹ ਮਾਮਲਾ ਕੇਵਲ ਸਰਕਾਰਾਂ ਤੱਕ ਹੀ ਰਹਿਣਾ ਚਾਹੀਦਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਮੰਗ ਕੀਤੀ ਕਿ ਜਿਹੜੇ ਲੋਕ ਇਸ ਮਾਮਲੇ ਨਾਲ ਜੋੜ ਕੇ ਸਿੱਖਾਂ ਦਾ ਅਕਸ ਖਰਾਬ ਕਰ ਰਹੇ ਹਨ ਅਤੇ ਨਫ਼ਤਰ ਫੈਲਾ ਰਹੇ ਹਨ, ਉਨ੍ਹਾਂ ਖਿਲਾਫ਼ ਕਾਨੂੰਨੀ ਕਾਰਵਾਈ ਹੋਣੀ ਚਾਹੀਦੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਸੋਸ਼ਲ ਮੀਡੀਆ 'ਤੇ ਵਿਚਾਰਾਂ ਦੇ ਪ੍ਰਗਟਾਵੇ ਦੀ ਅਜ਼ਾਦੀ ਦਾ ਮਤਲਬ ਇਹ ਨਹੀਂ ਕਿ ਕਿਸੇ ਨੂੰ ਨਿਸ਼ਾਨਾ ਬਣਾ ਕੇ ਨਫ਼ਤਰ ਭਰਿਆ ਮਹੌਲ ਸਿਰਜਿਆ ਜਾਵੇ। ਲਿਹਾਜਾ ਸ਼ੋਸ਼ਲ ਮੀਡੀਆ 'ਤੇ ਧਾਰਮਿਕ ਭਾਵਨਾਵਾਂ ਨੂੰ ਠੇਸ ਪਹੁੰਚਾਉਣ ਅਤੇ ਦੇਸ਼ ਦੀ ਸ਼ਾਂਤੀ ਤੇ ਸਦਭਾਵਨਾ ਨੂੰ ਭੰਗ ਕਰਨ ਵਾਲੇ ਵਰਤਾਰੇ ਵਿਰੁੱਧ ਸਖ਼ਤ ਕਾਨੂੰਨ ਬਣਾਇਆ ਜਾਣਾ ਚਾਹੀਦਾ ਹੈ। ਐਡਵੋਕੇਟ ਧਾਮੀ ਨੇ ਆਖਿਆ ਕਿ ਪ੍ਰਧਾਨ ਮੰਤਰੀ ਦੀ ਪੰਜਾਬ ਫੇਰੀ ਮਗਰੋਂ ਸੋਸ਼ਲ ਮੀਡੀਆ 'ਤੇ ਸਿੱਖਾਂ ਵਿਰੁੱਧ ਫੈਲਾਈ ਜਾ ਰਹੀ ਨਫ਼ਤਰ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਵੱਲੋਂ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਪੱਤਰ ਵੀ ਲਿਖਿਆ ਜਾ ਰਿਹਾ ਹੈ। ੮ ਜਨਵਰੀ

# ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਦਿਹਾੜੇ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਦਸਮ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਦਿਹਾੜੇ ਨੂੰ ਸਮਰਪਿਤ ਸ਼੍ਰੋਮਣੀ

ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਨਗਰ ਕੀਰਤਨ ਸਜਾਇਆ ਗਿਆ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਤਰ ਛਾਇਆ ਹੇਠ ਸਜਾਏ ਗਏ ਇਸ ਨਗਰ ਕੀਰਤਨ ਦੀ ਅਗਵਾਈ ਪੰਜ ਪਿਆਰਿਆਂ ਨੇ ਕੀਤੀ। ਖਰਾਬ ਮੌਸਮ ਦੇ ਮੱਦੇਨਜ਼ਰ ਇਸ ਵਾਰ ਨਗਰ ਕੀਰਤਨ ਪਹਿਲਾਂ ਤੈਅ ਮਾਰਗ ਦੀ ਥਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਪਰਕਰਮਾਂ ਤੱਕ ਹੀ ਸੀਮਤ ਰਿਹਾ। ਨਗਰ ਕੀਰਤਨ ਦੀ ਅਰੰਭਤਾ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਜੀ ਨੇ ਪੰਜ ਪਿਆਰੇ ਸਾਹਿਬਾਨ, ਨਿਸ਼ਾਨਚੀ ਤੇ ਨਗਾਰਚੀ ਸਿੰਘਾਂ ਅਤੇ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸਿਰੋਪਾਓ ਭੇਟ ਕੀਤੇ। ਇਸੇ ਦੌਰਾਨ ਪਰਕਰਮਾਂ ਵਿਚ ਸੰਗਤ ਨੇ ਨਗਰ ਕੀਰਤਨ ਦੇ ਨਾਲ ਚਲਦਿਆਂ ਗੁਰੂ ਜਸ ਗਾਇਨ ਕੀਤਾ ਅਤੇ ਫੁੱਲਾਂ ਦੀ ਵਰਖਾ ਕਰਕੇ ਸ਼ਰਧਾ ਪ੍ਰਗਟਾਈ। ਨਗਰ ਕੀਰਤਨ ਸਮੇਂ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਜੀ ਸੁਨਹਿਰੀ ਪਾਲਕੀ ਵਿਚ ਸੁਸ਼ੋਭਿਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ 'ਤੇ ਚੌਰ ਸਾਹਿਬ ਦੀ ਸੇਵਾ ਨਿਭਾ ਰਹੇ ਸਨ। ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਮਲਕੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਜਥੇਦਾਰ ਹਰਜਾਪ ਸਿੰਘ ਸੁਲਤਾਨਵਿੰਡ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸਕੱਤਰ ਸਿੰਘ, ਸ. ਸੁਲੱਖਣ ਸਿੰਘ ਭੰਗਾਲੀ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਨਰਿੰਦਰ ਸਿੰਘ, ਸ. ਇਕਬਾਲ ਸਿੰਘ ਮੁੱਖੀ, ਸ. ਜਸਪਾਲ ਸਿੰਘ ਢੱਡੇ, ਸ. ਨਿਸ਼ਾਨ ਸਿੰਘ, ਸ. ਨਿਰਮਲ ਸਿੰਘ ਇੰਚਾਰਜ, ਸ. ਸੁਖਬੀਰ ਸਿੰਘ ਸਮੇਤ ਸੰਗਤਾਂ ਸ਼ਾਮਲ ਹੋਈਆਂ।

# ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਪੁਰਬ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਈਆਂ ਵੱਡੀ ਗਿਣਤੀ 'ਚ ਸੰਗਤਾਂ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸਰਬੰਸਦਾਨੀ, ਦਸਮ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦਾ ਪ੍ਰਕਾਸ਼ ਪੁਰਬ ਬੜੀ ਸ਼ਰਧਾ ਭਾਵਨਾ ਨਾਲ ਮਨਾਇਆ ਗਿਆ। ਇਸ ਮੌਕੇ ਵੱਡੀ ਗਿਣਤੀ ਵਿਚ ਸੰਗਤ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਪੁੱਜ ਕੇ ਦਰਸ਼ਨ ਇਸ਼ਨਾਨ ਕਰਨ ਦੇ ਨਾਲ-ਨਾਲ ਗੁਰਬਾਣੀ ਕੀਰਤਨ ਸਰਵਣ ਕੀਤਾ। ਪ੍ਰਕਾਸ਼ ਦਿਹਾੜੇ ਮੌਕੇ ਅੱਜ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਇ ਸਾਹਿਬ ਜੀ ਵਿਖੇ ਅਲੌਕਿਕ ਜਲੌ ਸਜਾਏ ਗਏ ਜਿਸ ਦੇ ਦਰਸ਼ਨ ਕਰਕੇ ਸੰਗਤ ਨੇ ਅਨੰਦ ਮਾਣਿਆ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੰਗਤਾਂ ਅੰਮ੍ਰਿਤ ਵੇਲੇ ਤੋਂ ਹੀ ਪੁੱਜਣੀਆਂ ਸ਼ੁਰੂ ਹੋ ਗਈਆਂ ਸਨ ਅਤੇ ਸਾਰਾ ਦਿਨ ਸੰਗਤ ਦੀ ਆਮਦ ਨਿਰੰਤਰ ਬਣੀ ਰਹੀ। ਇਸੇ ਦੌਰਾਨ ਹੀ ਗੁਰਪੁਰਬ ਦੇ ਸਬੰਧ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਗੁਰਪ੍ਰੀਤ ਸਿੰਘ ਦੇ ਜਥੇ ਨੇ ਕੀਰਤਨ ਕੀਤਾ। ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ ਅਤੇ ਸੰਗਤਾਂ ਨੂੰ ਪਾਵਨ ਹੁਕਮਨਾਮਾ ਕਥਾਵਾਚਕ ਭਾਈ ਹਰਮਿੱਤਰ ਸਿੰਘ ਨੇ ਸਰਵਨ ਕਰਵਾਇਆ। ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਸਾਰਾ ਦਿਨ ਸਜੇ ਧਾਰਮਿਕ ਦੀਵਾਨ ਵਿਚ ਰਾਗੀ, ਢਾਡੀ, ਕਵੀਸ਼ਰ, ਪ੍ਰਚਾਰਕਾਂ ਤੇ ਪੰਥਕ ਕਵੀਆਂ

ਨੇ ਹਾਜਰੀ ਭਰੀ ਅਤੇ ਗੁਰੂ ਸਾਹਿਬ ਜੀ ਦਾ ਜੀਵਨ ਇਤਿਹਾਸ ਸੰਗਤ ਨਾਲ ਸਾਂਝਾ ਕੀਤਾ। ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਮਲਕੀਤ ਸਿੰਘ ਬਹਿੜਵਾਲ, ਸ. ਸੁਖਰਾਜ ਸਿੰਘ, ਸ. ਬਘੇਲ ਸਿੰਘ, ਸ. ਸਤਨਾਮ ਸਿੰਘ, ਸ. ਨਿਸ਼ਾਨ ਸਿੰਘ, ਸਮੇਤ ਹੋਰ ਮੌਜੂਦ ਸਨ। ੯ ਜਨਵਰੀ

# ਛੋਟੇ ਸਾਹਿਬਜ਼ਾਦਿਆਂ ਦੀ ਸ਼ਹਾਦਤ ਨੂੰ 'ਵੀਰ ਬਾਲ ਦਿਵਸ' ਤਕ ਸੀਮਤ ਰੱਖਣਾ ਸ਼ਹਾਦਤਾਂ ਦੇ ਮੇਚ ਨਹੀਂ- ਐਡਵੋਕੇਟ ਧਾਮੀ

## ਪ੍ਰਧਾਨ ਮੰਤਰੀ ਦਾ ਐਲਾਨ ਸਤਿਕਾਰ ਚੋਂ ਉਪਜਿਆ ਤਾਂ ਹੋ ਸਕਦਾ, ਪਰ ਸਿੱਖ ਰਵਾਇਤਾਂ ਅਨੁਸਾਰ ਨਹੀਂ

ਅੰਮ੍ਰਿਤਸਰ- ਸਰਬੰਸਦਾਨੀ, ਦਸਮ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਪੁਰਬ ਮੌਕੇ ਭਾਰਤ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਵੱਲੋਂ ਦਸਮ ਪਾਤਸ਼ਾਹ ਜੀ ਦੇ ਛੋਟੇ ਸਾਹਿਬਜ਼ਾਦੇ ਬਾਬਾ ਜੋਰਾਵਰ ਸਿੰਘ ਜੀ ਤੇ ਬਾਬਾ ਫਤਹਿ ਸਿੰਘ ਜੀ ਦੇ ਸ਼ਹੀਦੀ ਦਿਹਾੜੇ ਨੂੰ ਸਮਰਪਿਤ ੨੬ ਦਸੰਬਰ ਨੂੰ 'ਵੀਰ ਬਾਲ ਦਿਵਸ' ਐਲਾਨ ਕਰਨ 'ਤੇ ਆਪਣੀ ਪ੍ਰਤੀਕ੍ਰਿਆ ਦਿੰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਪ੍ਰਧਾਨ ਮੰਤਰੀ ਦੀਆਂ ਭਾਵਨਾਵਾਂ ਦੀ ਅਸੀਂ ਕਦਰ ਕਰਦੇ ਹਾਂ, ਪਰ ਛੋਟੇ ਸਾਹਿਬਜ਼ਾਦਿਆਂ ਦੀ ਸ਼ਹਾਦਤ ਨੂੰ ਬਾਲ ਸੰਗਿਆ ਨਾਲ ਜੋੜ ਕੇ ਵੀਰ ਬਾਲ ਦਿਵਸ ਤਕ ਸੀਮਤ ਰੱਖਣਾ ਸ਼ਹਾਦਤਾਂ ਦੀ ਭਾਵਨਾ ਤੇ ਸਿੱਖ ਰਵਾਇਤਾਂ ਦੇ ਮੇਚ ਨਹੀਂ ਹੈ। ਉਨ੍ਹਾਂ ਕਿਹਾ ਕਿ ਸਿੱਖ ਇਤਿਹਾਸ, ਸਿਧਾਤਾਂ ਅਤੇ ਪ੍ਰੰਪਰਾਵਾਂ ਦੇ ਮਦੇਨਜ਼ਰ ਦਸਵੇਂ ਪਾਤਸ਼ਾਹ ਜੀ ਦੇ ਸਾਹਿਬਜ਼ਾਦਿਆਂ ਦੀਆਂ ਲਾਸਾਨੀ ਕੁਰਬਾਨੀਆਂ ਵੱਡੇ ਯੋਧਿਆਂ ਵਰਗੀਆਂ ਹਨ। ਸਿੱਖ ਇਤਿਹਾਸ ਵਿਚ ਗੁਰੂ ਸਾਹਿਬ ਜੀ ਦੇ ਸਾਹਿਬਜ਼ਾਦਿਆਂ ਨੂੰ ਸੰਬੋਧਨ ਸਮੇਂ ਬਾਬਾ ਸ਼ਬਦ ਨਾਲ ਸਤਿਕਾਰ ਦਿੱਤਾ ਜਾਂਦਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਸੰਸਾਰ ਅੰਦਰ ਕਿਸੇ ਵੀ ਵੀਚਾਰ ਨੂੰ ਕੌਮੀ ਮਾਨਤਾ ਦੇਣ ਲਈ ਕਸਵੱਟੀ ਸਾਡਾ ਸਿੱਖ ਇਤਿਹਾਸ, ਗੁਰਬਾਣੀ, ਸਿੱਖ ਸਿਧਾਂਤ, ਅਤੇ ਮਾਨਤਾਵਾਂ ਹਨ। ਉਨ੍ਹਾਂ ਕਿਹਾ ਕਿ ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਵੱਲੋਂ ਛੋਟੇ ਸਾਹਿਬਜ਼ਾਦਿਆਂ ਦੇ ਸ਼ਹੀਦੀ ਦਿਹਾੜੇ ਨੂੰ 'ਵੀਰ ਬਾਲ ਦਿਵਸ' ਵਜੋਂ ਮਾਨਤਾ ਦੇ ਸਬੰਧ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਅਪੀਲ ਕਰਦੇ ਹਾਂ ਕਿ ਉਹ ਇਸ 'ਤੇ ਅਗਵਾਈ ਦੇਣ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪੰਥਕ ਰਵਾਇਤਾਂ, ਮਾਨਤਾਵਾਂ ਅਤੇ ਸਿੱਖ ਸਰੋਕਾਰ ਬਹੁਤ ਵਿਲੱਖਣ ਅਤੇ ਲਾਸਾਨੀ ਹੋਣ ਕਰਕੇ ਇਨ੍ਹਾ ਨਾਲ ਸਬੰਧਤ ਕਿਸੇ ਵੀ ਮਾਮਲੇ 'ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦਾ ਆਦੇਸ਼ ਲੈ ਕੇ ਹੀ ਕੋਈ ਫੈਸਲਾ ਕਰਨਾ ਚਾਹੀਦਾ ਹੈ। ਉਨ੍ਹਾ ਕਿਹਾ ਕਿ ਪ੍ਰਧਾਨ ਮੰਤਰੀ ਦਾ ਪ੍ਰਕਾਸ਼ ਪੁਰਬ ਮੌਕੇ ਗੁਰੂ ਸਾਹਿਬ ਨੂੰ ਸਤਿਕਾਰ ਭੇਟ ਕਰਨਾ ਤੇ ਐਲਾਨ ਸਤਿਕਾਰ ਦੀ ਭਾਵਨਾ ਚੋਂ ਉਪਜਿਆ ਤਾਂ ਹੋ ਸਕਦਾ ਹੈ, ਪਰ ਪੰਥ ਪ੍ਰਵਾਨਤ ਨਹੀਂ ਸਮਝਿਆ ਜਾ ਸਕਦਾ। ੯ ਜਨਵਰੀ

# ਸਿੱਖ ਆਗੂ ਸ. ਉਂਕਾਰ ਸਿੰਘ ਥਾਪਰ ਦੇ ਅਕਾਲ ਚਲਾਣੇ 'ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦਿੱਲੀ ਸਿੱਖ ਗੁਰਦੁਆਰਾ ਮੈਨੇਜਮੈਂਟ ਕਮੇਟੀ ਦੇ ਸਾਬਕਾ ਮੈਂਬਰ ਸ. ਉਂਕਾਰ ਸਿੰਘ ਥਾਪਰ ਦੇ ਅਕਾਲ

ਚਲਾਣੇ 'ਤੇ ਗਹਿਰੇ ਦੁੱਖ ਦਾ ਇਜ਼ਹਾਰ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਆਗੂ ਸ. ਉਂਕਾਰ ਸਿੰਘ ਥਾਪਰ ਨੇ ਦਿੱਲੀ ਸਿੱਖ ਗੁਰਦੁਆਰਾ ਮੈਨੇਜਮੈਂਟ ਕਮੇਟੀ ਦੇ ਮੈਂਬਰ ਵਜੋਂ ਸੇਵਾ ਨਿਭਾਉਂਦਿਆਂ ਵੱਖ-ਵੱਖ ਕਾਰਜਾਂ ਵਿਚ ਆਪਣਾ ਅਹਿਮ ਯੋਗਦਾਨ ਪਾਇਆ। ਉਨ੍ਹਾਂ ਕਿਹਾ ਕਿ ਸ. ਉਂਕਾਰ ਸਿੰਘ ਦਾ ਅਕਾਲ ਚਲਾਣਾ ਪਰਿਵਾਰ ਅਤੇ ਸਮਾਜ ਲਈ ਨਾ ਪੂਰਾ ਹੋਣ ਵਾਲਾ ਘਾਟਾ ਹੈ। ਐਡਵੋਕੇਟ ਧਾਮੀ ਨੇ ਸ. ਥਾਪਰ ਦੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ ਅਕਾਲ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਨਾਂ ਵਿਚ ਨਿਵਾਸ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਬਖ਼ਸ਼ਣ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ ਨੇ ਵੀ ਸ. ਉਂਕਾਰ ਸਿੰਘ ਥਾਪਰ ਦੇ ਅਕਾਲ ਚਲਾਣਾ ਕਰ ਜਾਣ 'ਤੇ ਦੁਖ ਦਾ ਇਜ਼ਹਾਰ ਕਰਦਿਆਂ ਪਰਿਵਾਰ ਨਾਲ ਹਮਦਰਦੀ ਪ੍ਰਗਟਾਈ। ੧੧ ਜਨਵਰੀ

## ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪ੍ਰਬੰਧਾਂ ਸਬੰਧੀ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਨਾਲ ਕੀਤੀ ਇਕੱਤਰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਦੇ ਅਧਿਕਾਰੀਆਂ ਨਾਲ ਇਕੱਤਰਤਾ ਕਰਕੇ ਪ੍ਰਬੰਧਾਂ ਸਬੰਧੀ ਸਮੀਖਿਆ ਕਰਦਿਆਂ ਆਪੋ-ਆਪਣੇ ਵਿਭਾਗਾਂ ਦੇ ਕੰਮ-ਕਾਜ ਦਾ ਮੁਲਾਂਕਣ ਕਰਨ ਦੀ ਨਿਰੰਤਰਤਾ ਬਣਾਈ ਰੱਖਣ ਲਈ ਕਿਹਾ। ਇਸ ਮੌਕੇ ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖ ਪੰਥ ਦੀ ਪ੍ਰਤੀਨਿਧ ਸੰਸਥਾ ਹੈ ਅਤੇ ਇਸ ਮਾਣਮੱਤੀ ਸੰਸਥਾ ਦੇ ਜ਼ੁੰਮੇਵਾਰ ਅਧਿਕਾਰੀ ਹੁੰਦਿਆਂ ਸਭ ਦਾ ਫ਼ਰਜ਼ ਹੈ ਕਿ ਸੰਸਥਾ ਦੀ ਬਿਹਤਰੀ ਲਈ ਆਪੋ-ਆਪਣੇ ਜ਼ੁੰਮੇ ਲੱਗੇ ਕੰਮ ਨੂੰ ਸਮੇਂ ਸਿਰ ਪੂਰਾ ਕਰੀਏ। ਉਨ੍ਹਾਂ ਸਮੂਹ ਅਧਿਕਾਰੀਆਂ ਨੂੰ ਆਪੋ-ਆਪਣੇ ਮਹਿਕਮੇ ਦੀ ਕਾਰਗੁਜ਼ਾਰੀ ਨੂੰ ਹੋਰ ਤਸਲੀਬਖ਼ਸ਼ ਬਣਾਉਣ ਅਤੇ ਪ੍ਰਬੰਧਾਂ ਨੂੰ ਚੁਸਤ-ਦਰੁਸਤ ਕਰਨ ਲਈ ਪ੍ਰੇਰਿਤ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵੱਖ-ਵੱਖ ਅਧਿਕਾਰੀਆਂ ਨੇ ਵੀ ਵਿਚਾਰ ਸਾਂਝੇ ਕੀਤੇ।

ਇਕੱਤਰਤਾ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਡਾ. ਪਰਮਜੀਤ ਸਿੰਘ ਸਰੋਆ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸੁਲੱਖਣ ਸਿੰਘ ਭੰਗਾਲੀ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਤੇਜਿੰਦਰ ਸਿੰਘ ਪੱਡਾ, ਸ. ਸੁਖਬੀਰ ਸਿੰਘ, ਸ. ਨਿਰਵੈਲ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ਼ ਸਿੰਘ ਮੌਜੂਦ ਸਨ। ੧੧ ਜਨਵਰੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਨਿਊਜਰਸੀ ਦੀ ਸੈਨੇਟ ਵੱਲੋਂ 1984 ਦੇ ਸਿੱਖ ਕਤਲੇਆਮ ਨੂੰ ਸਿੱਖ ਨਸਲਕੁਸ਼ੀ ਐਲਾਨਣ 'ਤੇ ਕੀਤਾ ਸਵਾਗਤ

ਅੰਮ੍ਰਿਤਸਰ- ੧੯੮੪ ਵਿਚ ਇੱਕ ਗਿਣੀ-ਮਿਥੀ ਸਾਜ਼ਿਸ਼ ਤਹਿਤ ਦਿੱਲੀ ਸਮੇਤ ਦੇਸ਼ ਦੇ ਕਈ ਸ਼ਹਿਰਾਂ ਵਿਚ ਸਿੱਖਾਂ ਖਿਲਾਫ਼ ਹੋਏ ਨਸਲੀ ਹਮਲਿਆਂ ਨੂੰ ਅਮਰੀਕਾ ਦੇ ਸੂਬੇ ਨਿਊਜਰਸੀ ਦੀ ਸੈਨੇਟ ਵੱਲੋਂ ਸਿੱਖ

ਨਸਲਕੁਸ਼ੀ ਐਲਾਨਦਿਆਂ ਇਸ ਦੀ ਨਿਖੇਧੀ ਦਾ ਮਤਾ ਪਾਸ ਕਰਨ ਦੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼ਲਾਘਾ ਕੀਤੀ ਹੈ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਇਸ ਤੋਂ ਪਹਿਲਾਂ ੨੦੧੫ ਵਿਚ ਕੈਲੇਫੋਰਨੀਆਂ ਰਾਜ ਦੇ ਸਦਨ ਅਤੇ ੨੦੧੯ ਵਿਚ ਪੈਨਸਿਲਵੇਨੀਆ ਸੂਬੇ ਵੱਲੋਂ ਵੀ ਅਜਿਹੇ ਮਤੇ ਪਾਸ ਕੀਤੇ ਗਏ ਸਨ। ਉਨ੍ਹਾਂ ਕਿਹਾ ਕਿ ਸਮੇਂ ਦੀ ਕਾਂਗਰਸ ਸਰਕਾਰ ਦੀ ਸ਼ਹਿ 'ਤੇ ਨਵੰਬਰ ੧੯੮੪ ਵਿਚ ਦਿੱਲੀ ਸਮੇਤ ਦੇਸ਼ ਦੇ ਵੱਖ-ਵੱਖ ਥਾਵਾਂ 'ਤੇ ਹਜ਼ਾਰਾਂ ਬੇਗੁਨਾਹ ਸਿੱਖਾਂ ਦਾ ਕਤਲੇਆਮ ਕੀਤਾ ਗਿਆ। ਉਨ੍ਹਾਂ ਆਖਿਆ ਕਿ ਇਹ ਕਾਂਗਰਸ ਪਾਰਟੀ ਦੀ ਮਨੁੱਖਤਾ ਵਿਰੋਧੀ ਸੋਚ ਸੀ, ਜਿਸ ਨੂੰ ਸਮਾਜ ਵੱਲੋਂ ਪ੍ਰਵਾਨ ਨਹੀਂ ਕੀਤਾ ਜਾ ਸਕਦਾ। ਉਨ੍ਹਾਂ ਕਿਹਾ ਕਿ ਜਿਥੇ ਵਿਦੇਸ਼ ਦੀਆਂ ਸਰਕਾਰਾਂ ਸਿੱਖਾਂ 'ਤੇ ਹੋਏ ਇਸ ਵਹਿਸ਼ੀਆਨਾ ਕਾਰੇ ਦੀ ਨਿਖੇਧੀ ਕਰ ਰਹੀਆਂ ਹਨ, ਉਥੇ ਹੀ ਕਾਂਗਰਸ ਪਾਰਟੀ ਇਨ੍ਹਾਂ ਘਟਨਾਵਾਂ ਦੇ ਦੋਸ਼ੀਆਂ ਨੂੰ ਵੱਡੇ ਅਹੁਦਿਆਂ ਨਾਲ ਨਿਵਾਜ ਕੇ ਸਿੱਖਾਂ ਦੇ ਜ਼ਖ਼ਮਾਂ 'ਤੇ ਲੂਣ ਛਿੜਕ ਰਹੀ ਹੈ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅਮਰੀਕਾ ਦੇ ਸੂਬੇ ਨਿਊਜਰਸੀ ਦੇ ਸੈਨੇਟ ਮੈਂਬਰਾਂ ਦਾ ਧੰਨਵਾਦ ਕੀਤਾ ਅਤੇ ਇਸ ਕਾਰਜ ਨੂੰ ਨੇਪਰੇ ਚੜ੍ਹਾਉਣ ਲਈ ਸਿੱਖ ਸ਼ਖ਼ਸੀਅਤਾਂ ਵੱਲੋਂ ਨਿਭਾਈ ਭੂਮਿਕਾ ਦੀ ਪ੍ਰਸ਼ੰਸਾ ਵੀ ਕੀਤੀ। ੧੨ ਜਨਵਰੀ

# ਗੁਜਰਾਤ ਦੇ ਇਕ ਸਕੂਲ ਵੱਲੋਂ ਬੱਚਿਆਂ ਪਾਸੋਂ ਸਾਹਿਬਜ਼ਾਦਿਆਂ ਦਾ ਰੋਲ ਕਰਵਾਉਣ ਦਾ ਸ਼੍ਰੋਮਣੀ ਕਮੇਟੀ ਵੱਲੋਂ ਸਖ਼ਤ ਨੋਟਿਸ

## ਸਕੂਲ ਪ੍ਰਬੰਧਕਾਂ ਨੇ ਸ਼੍ਰੋਮਣੀ ਕਮੇਟੀ ਦੀ ਪੜਤਾਲੀਆਂ ਟੀਮ ਨੂੰ ਦਿੱਤਾ ਲਿਖਤੀ ਮੁਆਫ਼ੀਨਾਮਾ

ਅੰਮ੍ਰਿਤਸਰ- ਅਹਿਮਦਾਬਾਦ ਗੁਜਰਾਤ ਦੇ ਇਕ ਸਕੂਲ ਵੱਲੋਂ ਕਰਵਾਏ ਗਏ ਪ੍ਰੋਗਰਾਮ ਦੌਰਾਨ ਦਸਵੇਂ ਪਾਤਸ਼ਾਹ ਜੀ ਦੇ ਸਾਹਿਬਜ਼ਾਦਿਆਂ ਦਾ ਬੱਚਿਆਂ ਪਾਸੋਂ ਰੋਲ ਕਰਵਾਉਣ ਦਾ ਵੀਡੀਓ ਸੋਸ਼ਲ ਮੀਡੀਆ 'ਤੇ ਨਸ਼ਰ ਹੋਣ ਮਗਰੋਂ ਸ਼੍ਰੋਮਣੀ ਕਮੇਟੀ ਨੇ ਇਸ ਦਾ ਸਖ਼ਤ ਨੋਟਿਸ ਲਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਆਦੇਸ਼ਾਂ 'ਤੇ ਧਰਮ ਪ੍ਰਚਾਰ ਕਮੇਟੀ ਅਧੀਨ ਚੱਲਦੇ ਸਿੱਖ ਮਿਸ਼ਨ ਗੁਜਰਾਤ ਦੇ ਪ੍ਰਚਾਰਕਾਂ ਨੇ ਸਬੰਧਤ ਸਕੂਲ ਪਾਸੋਂ ਜਵਾਬ-ਤਲਬੀ ਕੀਤੀ ਹੈ, ਜਿਸ 'ਤੇ ਪ੍ਰਬੰਧਕਾਂ ਨੇ ਲਿਖਤੀ ਤੌਰ 'ਤੇ ਮੁਆਫ਼ੀ ਮੰਗ ਲਈ। ਸਕੂਲ ਪ੍ਰਬੰਧਕਾਂ ਦਾ ਕਹਿਣਾ ਹੈ ਕਿ ਇਹ ਵੀਡੀਓ ਸਾਲ ੨੦੧੯ ਦੀ ਹੈ, ਪਰ ਹੁਣ ਇਸ ਨੂੰ ਕਿਸੇ ਨੇ ਸੋਸ਼ਲ ਮੀਡੀਏ 'ਤੇ ਪਾ ਦਿੱਤਾ ਹੈ। ਸਕੂਲ ਪ੍ਰਬੰਧਕਾਂ ਨੇ ਮੰਨਿਆ ਕਿ ਉਨ੍ਹਾਂ ਨੂੰ ਸਿੱਖ ਧਰਮ ਦੇ ਨਿਯਮਾਂ ਬਾਰੇ ਅਗਿਆਨਤਾ ਹੋਣ ਕਾਰਨ ਅਜਿਹਾ ਹੋਇਆ ਹੈ ਅਤੇ ਉਹ ਸਿੱਖ ਜਗਤ ਤੋਂ ਇਸ ਗਲਤੀ ਦੀ ਮੁਆਫ਼ੀ ਮੰਗਦੇ ਹਨ। ਉਨ੍ਹਾਂ ਇਹ ਵੀ ਕਿਹਾ ਕਿ ਉਹ ਸਿੱਖ ਧਰਮ ਦਾ ਸਤਿਕਾਰ ਕਰਦੇ ਹਨ ਅਤੇ ਅੱਗੇ ਤੋਂ ਅਜਿਹਾ ਨਹੀਂ ਹੋਵੇਗਾ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਬਾਰੇ ਆਖਿਆ ਕਿ ਬੀਤੇ ਕੱਲ੍ਹ ਜਦੋਂ ਉਨ੍ਹਾਂ ਨੂੰ ਇਸ ਵੀਡੀਓ ਬਾਰੇ ਪਤਾ ਲੱਗਾ ਤਾਂ ਉਨ੍ਹਾਂ ਨੇ ਤੁਰੰਤ ਇਸ ਦੀ ਪੜਤਾਲ ਲਈ ਆਦੇਸ਼ ਜਾਰੀ ਕਰ ਦਿੱਤੇ ਸਨ। ਉਨ੍ਹਾਂ ਕਿਹਾ ਕਿ ਪੜਤਾਲ ਦੌਰਾਨ ਭਾਵੇਂ ਸਕੂਲ ਪ੍ਰਬੰਧਕਾਂ ਨੇ ਮੁਆਫ਼ੀ ਮੰਗ ਲਈ ਹੈ ਅਤੇ ਵੀਡੀਓ ਪੁਰਾਣੀ ਹੋਣ ਦਾ ਦਾਅਵਾ ਕੀਤਾ ਹੈ, ਪਰ ਅਜਿਹੀਆਂ ਹਰਕਤਾਂ ਕਰਨ ਵਾਲਿਆਂ ਨੂੰ ਬਾਜ਼ ਆਉਣਾ ਚਾਹੀਦਾ ਹੈ।

# ਐਡਵੋਕੇਟ ਧਾਮੀ ਨੇ ਸੰਗਰੂਰ ਦੇ ਪਿੰਡ ਭੱਟੀਵਾਲ ਕਲਾਂ 'ਚ ਗੁਟਕਾ ਸਾਹਿਬ ਦੀ ਬੇਅਦਬੀ ਦੀ ਕੀਤੀ ਨਿੰਦਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੰਗਰੂਰ ਨੇੜਲੇ ਪਿੰਡ ਭੱਟੀਵਾਲ ਕਲਾਂ ਵਿਖੇ ਗੁਟਕਾ ਸਾਹਿਬ ਦੀ ਹੋਈ ਬੇਅਦਬੀ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਗੁਰਬਾਣੀ ਦਾ ਨਿਰਾਦਰ ਕਰਨ ਵਾਲੇ ਲੋਕ ਜਾਣਬੁਝ ਕੇ ਸੂਬੇ ਦਾ ਮਾਹੌਲ ਖਰਾਬ ਕਰਨਾ ਚਾਹੁੰਦੇ ਹਨ। ਸਰਕਾਰ ਨੂੰ ਅਜਿਹੇ ਲੋਕਾਂ ਖਿਲਾਫ ਸਖ਼ਤ ਕਾਰਵਾਈ ਕਰਨੀ ਚਾਹੀਦੀ ਹੈ। ਉਨ੍ਹਾਂ ਆਖਿਆ ਕਿ ਜਾਣਕਾਰੀ ਅਨੁਸਾਰ ਭੱਟੀਵਾਲ ਕਲਾਂ ਦੀ ਘਟਨਾ ਖੇਤਾਂ ਅੰਦਰ ਬਣੀਆ ਸਮਾਧਾਂ 'ਤੇ ਰੱਖੇ ਗਏ ਗੁਟਕਾ ਸਾਹਿਬ ਦੀ ਬੇਅਦਬੀ ਨਾਲ ਸਬੰਧਤ ਹੈ। ਸੁਨਸਾਨ ਜਗ੍ਹਾ ਜਿਥੇ ਮਰਯਾਦਾ ਦਾ ਕੋਈ ਪ੍ਰਬੰਧ ਨਹੀਂ, ਉਥੇ ਗੁਰਬਾਣੀ ਦੇ ਪਾਵਨ ਗੁਟਕਾ ਸਾਹਿਬ ਰੱਖਣੇ ਵੱਡੀ ਕੁਤਾਹੀ ਹੈ। ਉਨ੍ਹਾਂ ਸੰਗਤ ਨੂੰ ਅਪੀਲ ਕੀਤੀ ਕਿ ਪਾਵਨ ਗੁਰਬਾਣੀ ਦਾ ਸਤਿਕਾਰ ਬਣਾਈ ਰੱਖਣ ਲਈ ਅਜਿਹੀਆਂ ਗਲਤੀਆਂ ਨਾ ਕਰਨ। ਉਨ੍ਹਾਂ ਕਿਹਾ ਕਿ ਜਦੋਂ ਬੇਅਦਬੀ ਦਾ ਮਾਮਲਾ ਸਾਹਮਣੇ ਆਉਂਦਾ ਹੈ ਤਾਂ ਸੰਗਤ ਦੀਆਂ ਭਾਵਨਾਵਾਂ ਨੂੰ ਠੇਸ ਪੁਜਦੀ ਹੈ। ਇਸ ਲਈ ਸੰਗਤ ਵੀ ਸੁਚੇਤ ਰੂਪ ਵਿਚ ਆਪਣੀ ਜ਼ੁੰਮੇਵਾਰੀ ਸਮਝੇ, ਤਾਂ ਜੋ ਅਜਿਹੀਆਂ ਘਟਨਾਵਾਂ ਨਾ ਵਾਪਰਣ। ੧੩ ਜਨਵਰੀ

# ਗੁਰਬਾਣੀ ਨਾਲ ਛੇੜ-ਛਾੜ ਮਾਮਲੇ 'ਚ ਰਾਜਸਥਾਨ ਦੇ ਵਿਅਕਤੀ ਖਿਲਾਫ ਸ਼੍ਰੋਮਣੀ ਕਮੇਟੀ ਸਖ਼ਤ

## ਸਬੰਧਤ ਵਿਅਕਤੀ 'ਤੇ ਕਾਰਵਾਈ ਲਈ ਪੁਲਿਸ ਕਮਿਸ਼ਨਰ ਨੂੰ ਲਿਖਿਆ ਪੱਤਰ- ਐਡਵੋਕੇਟ ਧਾਮੀ

ਅੰਮ੍ਰਿਤਸਰ- ਰਾਜਸਥਾਨ ਨਾਲ ਸਬੰਧਤ ਇਕ ਵਿਅਕਤੀ ਵੱਲੋਂ ਸੋਸ਼ਲ ਮੀਡੀਆ 'ਤੇ ਗੁਰਬਾਣੀ ਦੀਆਂ ਪਾਵਨ ਤੁਕਾਂ ਨਾਲ ਛੇੜ-ਛਾੜ ਕਰਦਿਆਂ ਕੁਝ ਸ਼ਬਦ ਬਦਲਣ ਅਤੇ ਗੁਰੂ ਸਾਹਿਬ ਦੀ ਥਾਂ ਆਪਣਾ ਨਾਂ ਵਰਤਣ ਦੀ ਸਖ਼ਤ ਨਿੰਦਾ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਦੋਸ਼ੀ ਖਿਲਾਫ ਕਾਰਵਾਈ ਦੀ ਮੰਗ ਕੀਤੀ ਹੈ। ਇਹ ਘਿਨੌਣੀ ਹਰਕਤ 'ਸਵਾਮੀ ਬ੍ਰਹਮਦੇਵ ਜੀ ਮਹਾਰਾਜ ਗੰਗਾਨਗਰ ਵਾਲੇ' ਨਾਂ ਦੇ ਫੇਸਬੁੱਕ ਖਾਤੇ 'ਤੇ ਸਾਹਮਣੇ ਆਈ ਹੈ, ਜਿਸ ਨਾਲ ਸਿੱਖ ਜਗਤ ਅੰਦਰ ਰੋਸ ਦੀ ਲਹਿਰ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਦੀ ਨਿਖੇਧੀ ਕਰਦਿਆਂ ਦੋਸ਼ੀ ਖਿਲਾਫ ਸਖ਼ਤ ਕਾਰਵਾਈ ਕਰਨ ਦੀ ਮੰਗ ਕੀਤੀ ਹੈ। ਉਨ੍ਹਾਂ ਕਿਹਾ ਕਿ ਗੁਰਬਾਣੀ ਦਾ ਨਿਰਾਦਰ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ ਅਤੇ ਕਿਸੇ ਨੂੰ ਗੁਰਬਾਣੀ ਨਾਲ ਛੇੜ-ਛਾੜ ਕਰਨ ਦਾ ਕੋਈ ਹੱਕ ਨਹੀਂ ਹੈ। ਉਨ੍ਹਾਂ ਕਿਹਾ ਕਿ ਰਾਜਸਥਾਨ ਦੇ ਸ੍ਰੀ ਗੰਗਾਨਗਰ ਨਾਲ ਸਬੰਧ ਰੱਖਦੇ ਸਵਾਮੀ ਬ੍ਰਹਮਦੇਵ ਵੱਲੋਂ ਫੇਸਬੁੱਕ 'ਤੇ ਪੋਸਟ ਪਾ ਕੇ ਗੁਰਬਾਣੀ ਨੂੰ ਆਪਣੇ ਢੰਗ ਨਾਲ ਪੇਸ਼ ਕੀਤਾ ਹੈ, ਜਿਸ ਨੂੰ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਇਸ ਸਬੰਧ ਵਿਚ ਕਾਰਵਾਈ ਲਈ ਅੰਮ੍ਰਿਤਸਰ ਦੇ ਪੁਲਿਸ ਕਮਿਸ਼ਨਰ ਨੂੰ ਸ਼ਿਕਾਇਤ ਭੇਜੀ ਗਈ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਸਬੰਧਤ ਵਿਅਕਤੀ ਖਿਲਾਫ ਸਿੱਖ ਭਾਵਨਾਵਾਂ ਨੂੰ ਠੇਸ ਪਹੁੰਚਾਉਣ ਦਾ ਪਰਚਾ ਦਰਜ਼ ਕਰਕੇ ਕਰਵਾਈ ਕੀਤੀ ਜਾਵੇ। ਐਡਵੋਕੇਟ ਧਾਮੀ ਨੇ ਚਿੰਤਾ ਪ੍ਰਗਟ ਕਰਦਿਆਂ ਕਿਹਾ ਕਿ ਅਕਸਰ ਹੀ ਸੋਸ਼ਲ ਮੀਡੀਆ 'ਤੇ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਠੇਸ ਪਹੁੰਚਾਈ ਜਾਂਦੀ ਹੈ ਅਤੇ ਸਿੱਖ ਸਿਧਾਂਤਾਂ ਨਾਲ ਵੀ ਛੇੜ-ਛਾੜ ਕੀਤੀ

ਜਾਂਦੀ ਹੈ। ਇਹ ਜਾਣਬੁਝ ਕੇ ਕੀਤਾ ਜਾ ਰਿਹਾ ਹੈ ਅਤੇ ਦੁੱਖ ਦੀ ਗੱਲ ਹੈ ਕਿ ਸ਼ਿਕਾਇਤਾਂ ਤੋਂ ਬਾਅਦ ਵੀ ਅਜਿਹੇ ਲੋਕਾਂ 'ਤੇ ਕੋਈ ਠੋਸ ਕਾਰਵਾਈ ਨਹੀਂ ਹੁੰਦੀ। ਉਨ੍ਹਾਂ ਕਿਹਾ ਕਿ ਅਜਿਹੇ ਲੋਕਾਂ ਨੂੰ ਮਿਸਾਲੀ ਸਜ਼ਾਵਾਂ ਮਿਲਣੀਆਂ ਚਾਹੀਦੀਆਂ ਹਨ, ਤਾਂ ਜੋ ਕੋਈ ਅਜਿਹੀ ਹਰਕਤ ਕਰਨ ਦੀ ਹਿੰਮਤ ਨਾ ਕਰੇ।
੧੫ ਜਨਵਰੀ

# ਗਿਆਨੀ ਪ੍ਰਤਾਪ ਸਿੰਘ ਦੇ ਸਪੁੱਤਰ ਦੇ ਅਕਾਲ ਚਲਾਣੇ 'ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਤਖ਼ਤ ਸਚਖੰਡ ਸ੍ਰੀ ਹਜ਼ੂਰ ਸਾਹਿਬ ਦੇ ਸਾਬਕਾ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਪ੍ਰਤਾਪ ਸਿੰਘ ਦੇ ਨੌਜਵਾਨ ਸਪੁੱਤਰ ਸ. ਬਿਕਰਮਜੀਤ ਸਿੰਘ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਇਜ਼ਹਾਰ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਨੌਜਵਾਨ ਪੁੱਤਰ ਦਾ ਸੰਸਾਰ ਤੋਂ ਚਲੇ ਜਾਣਾ ਮਾਪਿਆਂ ਲਈ ਵੱਡਾ ਸਦਮਾ ਹੁੰਦਾ ਹੈ, ਪਰ ਪਰਮਾਤਮਾਂ ਦੇ ਹੁਕਮ ਅਨੁਸਾਰ ਮਨੁੱਖ ਨੂੰ ਸੰਸਾਰ ਤੋਂ ਜਾਣਾ ਪੈਂਦਾ ਹੈ। ਐਡਵੋਕੇਟ ਧਾਮੀ ਨੇ ਸਿੰਘ ਸਾਹਿਬ ਗਿਆਨੀ ਪ੍ਰਤਾਪ ਸਿੰਘ ਅਤੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ ਅਕਾਲ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਨਾਂ ਵਿਚ ਨਿਵਾਸ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਬਖ਼ਸ਼ਣ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ ਨੇ ਵੀ ਸ. ਬਿਕਰਮਜੀਤ ਸਿੰਘ ਦੇ ਅਕਾਲ ਚਲਾਣਾ ਕਰ ਜਾਣ 'ਤੇ ਦੁਖ ਦਾ ਇਜ਼ਹਾਰ ਕਰਦਿਆਂ ਸਿੰਘ ਸਾਹਿਬ ਗਿਆਨੀ ਪ੍ਰਤਾਪ ਸਿੰਘ ਅਤੇ ਪਰਿਵਾਰ ਨਾਲ ਹਮਦਰਦੀ ਦਾ ਪ੍ਰਗਟਾਵਾ ਕੀਤਾ।੧੪ ਜਨਵਰੀ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹਰਿ ਕੀ ਪਉੜੀ ਵਿਖੇ ਲੱਗੇ ਫ਼ਰਸ਼ ਤੇ ਗਾਰਡਰਾਂ ਦੀ ਸੇਵਾ ਕਰਵਾਈ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹਰਿ ਕੀ ਪਉੜੀ ਦੇ ਸਥਾਨ 'ਤੇ ਬਣੇ ਸੁਨਹਿਰੀ ਸ਼ੈੱਡ ਹੇਠ ਲੱਗੇ ਫ਼ਰਸ਼ ਨੂੰ ਤਬਦੀਲ ਕਰਕੇ ਨਵਾਂ ਲਗਾ ਦਿੱਤਾ ਗਿਆ ਹੈ। ਦੱਸਣਯੋਗ ਹੈ ਕਿ ਇਸ ਅਸਥਾਨ 'ਤੇ ਬਣੇ ਸ਼ੈੱਡ ਹੇਠ ਲੋਹੇ ਦੇ ਗਾਰਡਰ ਲੱਗੇ ਹੋਏ ਸਨ, ਜੋ ਬਦਲ ਕੇ ਸਟੀਲ ਦੇ ਲਗਾ ਦਿੱਤੇ ਗਏ ਹਨ। ਇਸੇ ਤਰ੍ਹਾਂ ਹਰਿ ਕੀ ਪਉੜੀ ਦਾ ਲੱਕੜ ਵਾਲਾ ਫ਼ਰਸ਼ ਵੀ ਤਬਦੀਲ ਕੀਤਾ ਗਿਆ ਹੈ। ਸ਼੍ਰੋਮਣੀ ਕਮੇਟੀ ਵੱਲੋਂ ਇਹ ਸੇਵਾ ਬਾਬਾ ਪ੍ਰਦੀਪ ਸਿੰਘ ਬੱਧਨੀ ਵਾਲਿਆਂ ਪਾਸੋਂ ਕਰਵਾਈ ਗਈ ਹੈ। ਇਸ ਸੇਵਾ ਦੌਰਾਨ ਅੱਜ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੇ ਹਾਜ਼ਰੀ ਭਰੀ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹਰਿ ਕੀ ਪਉੜੀ ਸੰਗਤ ਲਈ ਸ਼ਰਧਾ ਵਾਲਾ ਸਥਾਨ ਹੈ। ਇਸ ਅਸਥਾਨ 'ਤੇ ਬਣੇ ਸੁਨਹਿਰੀ ਸ਼ੈੱਡ ਹੇਠ ਲੋਹੇ ਦੇ ਗਾਰਡਰ ਲੱਗੇ ਹੋਏ ਸਨ, ਜੋ ਪੁਰਾਣੇ ਹੋਣ ਕਾਰਨ ਤਬਦੀਲ ਕੀਤੇ ਗਏ ਹਨ। ਉਨ੍ਹਾਂ ਕਿਹਾ ਕਿ ਇਸ ਕਾਰਜ ਦੀ ਸੇਵਾ ਬਾਬਾ ਪ੍ਰਦੀਪ ਸਿੰਘ ਵੱਲੋਂ ਸੰਗਤ ਦੇ ਸਹਿਯੋਗ ਨਾਲ ਕੀਤੀ ਗਈ ਹੈ। ਉਨ੍ਹਾਂ ਦੱਸਿਆ ਕਿ ਨਵੇਂ ਗਾਰਡਰ ਲੋਹੇ ਦੀ ਥਾਂ ਸਟੀਲ ਨਾਲ ਤਿਆਰ ਕੀਤੇ ਗਏ ਹਨ, ਜਿਨ੍ਹਾਂ 'ਤੇ ਜੰਗਾਲ ਦਾ ਅਸਰ ਨਹੀਂ ਹੋਵੇਗਾ। ਉਨ੍ਹਾਂ ਕਿਹਾ ਕਿ ਸੰਗਤ ਦੀ ਗੁਰੂ ਘਰ ਪ੍ਰਤੀ ਸ਼ਰਧਾ ਵੱਡੀ ਹੈ

ਅਤੇ ਇਥੇ ਕੀਤੀਆਂ ਜਾਣ ਵਾਲੀਆਂ ਸੇਵਾਵਾਂ ਵਿਚ ਸੰਗਤਾਂ ਵਧਚੜ੍ਹ ਕੇ ਹਿੱਸਾ ਲੈਂਦੀਆਂ ਹਨ। ਉਨ੍ਹਾਂ ਬਾਬਾ ਪ੍ਰਦੀਪ ਸਿੰਘ ਬੱਧਨੀ ਵਾਲਿਆਂ ਅਤੇ ਸੰਗਤਾਂ ਦਾ ਧੰਨਵਾਦ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਸ. ਗੁਰਿੰਦਰਪਾਲ ਸਿੰਘ ਗੋਰਾ, ਮੈਂਬਰ ਸ. ਸੁਖਹਰਪ੍ਰੀਤ ਸਿੰਘ ਰੋਡੇ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੈਨੇਜਰ ਸ. ਨਰਿੰਦਰ ਸਿੰਘ, ਸ. ਨਿਸ਼ਾਨ ਸਿੰਘ ਵੀ ਮੌਜੂਦ ਸਨ। ੧੭ ਜਨਵਰੀ

# ਤਖ਼ਤ ਸ੍ਰੀ ਪਟਨਾ ਸਾਹਿਬ ਤੋਂ ਵਾਪਸ ਪਰਤ ਰਹੀਆਂ ਸੰਗਤਾਂ 'ਤੇ ਹਮਲੇ ਦੀ ਸ਼੍ਰੋਮਣੀ ਕਮੇਟੀ ਵੱਲੋਂ ਸਖ਼ਤ ਨਿੰਦਾ

## ਰਾਜਿਸਥਾਨ 'ਚ ਮਾਸੂਮ ਬੱਚੀ ਨਾਲ ਗੈਂਗਰੇਪ ਦੇ ਦੋਸ਼ੀਆਂ ਨੂੰ ਮਿਲੇ ਸਖ਼ਤ ਸਜ਼ਾ-ਐਡਵੋਕੇਟ ਧਾਮੀ

ਅੰਮ੍ਰਿਤਸਰ- ਤਖ਼ਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ ਵਿਖੇ ਦਰਸ਼ਨ ਕਰਕੇ ਵਾਪਸ ਪਰਤ ਰਹੀਆਂ ਸੰਗਤਾਂ 'ਤੇ ਬਿਹਾਰ ਅੰਦਰ ਕੁਝ ਲੋਕਾਂ ਵੱਲੋਂ ਹਮਲਾ ਕਰਕੇ ਜ਼ਖ਼ਮੀ ਕਰਨ ਦੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਖ਼ਤ ਸ਼ਬਦਾਂ ਵਿਚ ਨਿਖੇਧੀ ਕੀਤੀ ਹੈ। ਉਨ੍ਹਾਂ ਆਖਿਆ ਕਿ ਸੰਗਤ 'ਤੇ ਪਥਰਾਅ ਅਤੇ ਲਾਠੀਚਾਰਜ ਕਰਨਾ ਬੇਹੱਦ ਮੰਦਭਾਗਾ ਹੈ, ਜਿਸ ਦੀ ਬਿਹਾਰ ਸਰਕਾਰ ਨੂੰ ਨਿਰਪੱਖ ਜਾਂਚ ਕਰਵਾਉਣੀ ਚਾਹੀਦੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਬਿਹਾਰ ਦੇ ਮੁੱਖ ਮੰਤਰੀ ਸ੍ਰੀ ਨਿਤਿਸ਼ ਕੁਮਾਰ ਜਿਨ੍ਹਾਂ ਨੇ ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਦੀ ਸ਼ਤਾਬਦੀ ਮੌਕੇ ਵੱਡੀ ਸੇਵਾ ਕੀਤੀ ਸੀ, ਉਹ ਇਸ ਘਟਨਾ ਦੇ ਪੀੜ੍ਹਤਾਂ ਨੂੰ ਨਿਆਂ ਦਿਵਾਉਣ ਲਈ ਅੱਗੇ ਆਉਣ। ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਮਾਮਲੇ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਬਿਹਾਰ ਸਰਕਾਰ ਨਾਲ ਰਾਬਤਾ ਵੀ ਕਾਇਮ ਕੀਤਾ ਜਾਵੇਗਾ।

ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਰਾਜਸਥਾਨ ਅੰਦਰ ਇਕ ਗੂੰਗੀ ਬੋਲੀ ਮਾਸੂਮ ਲੜਕੀ ਨਾਲ ਬਲਾਤਕਾਰ ਦੇ ਮਾਮਲੇ ਦੀ ਵੀ ਨਿੰਦਾ ਕੀਤੀ। ਐਡਵੋਕੇਟ ਧਾਮੀ ਨੇ ਕਿਹਾ ਕਿ ਮਾਸੂਮ ਬੱਚੀ ਨਾਲ ਅਲਵਰ ਵਿਖੇ ਗੈਂਗ ਰੇਪ ਮਾਨਵਤਾ ਦੇ ਮੱਥੇ 'ਤੇ ਕਲੰਕ ਹੈ, ਜਿਸ ਦੇ ਦੋਸ਼ੀ ਬਖ਼ਸ਼ੇ ਨਹੀਂ ਜਾਣੇ ਚਾਹੀਦੇ। ਉਨ੍ਹਾਂ ਦੱਸਿਆ ਕਿ ਇਸ ਮਾਮਲੇ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਸਥਾਨਕ ਸਿੱਖ ਆਗੂਆਂ ਨਾਲ ਰਾਬਤਾ ਬਣਾਇਆ ਗਿਆ ਹੈ ਅਤੇ ਹਰ ਪੱਧਰ 'ਤੇ ਇਸ ਵਿਚ ਸਹਿਯੋਗ ਕੀਤਾ ਜਾਵੇਗਾ। ਦੋਸ਼ੀ ਲੋਕਾਂ ਨੂੰ ਗ੍ਰਿਫ਼ਤਾਰ ਕਰਕੇ ਕਰੜੀ ਸਜ਼ਾ ਦਿੱਤੀ ਜਾਣੀ ਚਾਹੀਦੀ ਹੈ, ਜੋ ਆਪਣੇ ਆਪ ਵਿਚ ਮਿਸਾਲ ਬਣੇ। ੧੭ ਜਨਵਰੀ

# ਕੋਰੋਨਾ ਕਾਰਨ ਭਾਰਤ 'ਚ ਫਸੇ ਨੌਜੁਆਨਾਂ ਦਾ ਮਾਮਲਾ ਸਰਕਾਰ ਤਕ ਪਹੁੰਚਾਉਣ ਸਥਾਨਕ ਸਿੱਖ ਸੰਸਥਾਵਾਂ -ਐਡਵੋਕੇਟ ਧਾਮੀ

## ਭਾਰਤ ਤੋਂ ਨਿਊਜ਼ੀਲੈਂਡ ਵਾਪਸ ਨਾ ਜਾ ਸਕਣ ਵਾਲੇ ਨੌਜੁਆਨਾਂ ਨੇ ਸ਼੍ਰੋਮਣੀ ਕਮੇਟੀ ਪ੍ਰਧਾਨ ਨਾਲ ਕੀਤੀ ਮੁਲਾਕਾਤ

ਅੰਮ੍ਰਿਤਸਰ- ਕੋਰੋਨਾ ਮਹਾਂਮਾਰੀ ਦੌਰਾਨ ਨਿਊਜ਼ੀਲੈਂਡ ਤੋਂ ਆਏ ਵੱਡੀ ਗਿਣਤੀ ਪੰਜਾਬੀ ਜੋ ਪਾਬੰਦੀਆਂ

ਕਾਰਨ ਵਾਪਸ ਨਹੀਂ ਜਾ ਸਕੇ ਸਨ, ਨੇ ਅੱਜ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨਾਲ ਮੁਲਾਕਾਤ ਕਰਕੇ ਮਸਲੇ ਦੇ ਹੱਲ ਲਈ ਸਹਿਯੋਗ ਦੀ ਅਪੀਲ ਕੀਤੀ। ਇਸ 'ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਨਿਊਜ਼ੀਲੈਂਡ ਦੀ ਸਿੱਖ ਸੰਸਥਾ 'ਸਿੱਖ ਸੁਪਰੀਮ ਸੁਸਾਇਟੀ ਆਕਲੈਂਡ' ਦੇ ਪ੍ਰਧਾਨ ਭਾਈ ਦਲਜੀਤ ਸਿੰਘ ਨਾਲ ਜਿਥੇ ਫੋਨ 'ਤੇ ਗੱਲਬਾਤ ਕਰਕੇ ਮਸਲਾ ਹੱਲ ਕਰਨ ਲਈ ਕਿਹਾ, ਉਥੇ ਹੀ ਉਨ੍ਹਾਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਪੱਤਰ ਵੀ ਲਿਖਿਆ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨਾਲ ਮੁਲਾਕਾਤ ਕਰਨ ਵਾਲੇ ਨਿਊਜ਼ੀਲੈਂਡ ਨਾਲ ਸਬੰਧਤ ਇਨ੍ਹਾਂ ਸਿੱਖ ਨੌਜੁਆਨਾਂ ਨੇ ਦੱਸਿਆ ਕਿ ਕੋਰੋਨਾ ਕਰਕੇ ੮੦੦ ਦੇ ਕਰੀਬ ਪੰਜਾਬੀ ਲੋਕ ਵਾਪਸ ਨਿਊਜ਼ੀਲੈਂਡ ਨਾ ਜਾ ਸਕਣ ਕਰਕੇ ਪ੍ਰੇਸ਼ਾਨ ਹਨ। ਇਨ੍ਹਾਂ ਵਿੱਚੋਂ ਬਹੁਤ ਸਾਰਿਆਂ ਦੇ ਪਰਿਵਾਰਕ ਮੈਂਬਰ ਵੀ ਉਥੇ ਹਨ। ਕੋਰੋਨਾ ਪਾਬੰਦੀਆਂ ਕਰਕੇ ਬੀਤੇ ਕਰੀਬ ੨ ਸਾਲ ਤੋਂ ਉਨ੍ਹਾਂ ਨੂੰ ਐਂਟਰੀ ਨਹੀਂ ਦਿੱਤੀ ਗਈ ਅਤੇ ਇਸ ਦੌਰਾਨ ਬਹੁਤਿਆਂ ਦੀ ਵੀਜ਼ਾ ਮਿਆਦ ਵੀ ਖ਼ਤਮ ਹੋ ਚੁੱਕੀ ਹੈ। ਉਨ੍ਹਾਂ ਦੱਸਿਆ ਕਿ ਇਸ ਮਾਮਲੇ ਵਿਚ ਉਹ ਕਾਫ਼ੀ ਪ੍ਰੇਸ਼ਾਨੀ ਦਾ ਸਾਹਮਣਾ ਕਰ ਰਹੇ ਹਨ ਅਤੇ ਉਨ੍ਹਾਂ ਦੇ ਨਿਊਜ਼ੀਲੈਂਡ ਵਿਚ ਰਹਿੰਦੇ ਪਰਿਵਾਰਕ ਮੈਂਬਰ ਵੀ ਮਾਨਸਿਕ ਪੀੜਾ ਵਿੱਚੋਂ ਲੰਘ ਰਹੇ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਇਨ੍ਹਾਂ ਸਿੱਖ ਨੌਜੁਆਨਾਂ ਦੀ ਗੱਲਬਾਤ ਮਗਰੋਂ ਨਿਊਜ਼ੀਲੈਂਡ ਦੀ ਵੱਡੀ ਸਿੱਖ ਸੰਸਥਾ ਵਜੋਂ ਕਾਰਜਸ਼ੀਲ ਸੁਪਰੀਮ ਸਿੱਖ ਸੁਸਾਇਟੀ ਨਾਲ ਰਾਬਤਾ ਬਣਾਉਂਦਿਆਂ ਪੀੜ੍ਹਤਾਂ ਦੀ ਮੱਦਦ ਲਈ ਕਿਹਾ। ਗੱਲਬਾਤ ਦੌਰਾਨ ਐਡਵੋਕੇਟ ਧਾਮੀ ਨੂੰ ਸਿੱਖ ਸੁਪਰੀਮ ਸੁਸਾਇਟੀ ਦੇ ਪ੍ਰਧਾਨ ਭਾਈ ਦਲਜੀਤ ਸਿੰਘ ਨੇ ਭਰੋਸਾ ਦਿੱਤਾ ਕਿ ਇਸ ਮਾਮਲੇ ਦੇ ਹੱਲ ਲਈ ਉਹ ਸੰਜੀਦਾ ਹਨ ਅਤੇ ਯਤਨ ਕਰ ਰਹੇ ਹਨ ਕਿ ਭਾਰਤ ਗਏ ਇਨ੍ਹਾਂ ਨੌਜੁਆਨਾਂ ਦੀ ਜਲਦ ਵਾਪਸੀ ਹੋਵੇ। ਉਨ੍ਹਾਂ ਦੱਸਿਆ ਕਿ ਇਸ ਮਾਮਲੇ ਵਿਚ ਸਰਕਾਰ ਨਾਲ ਗੱਲਬਾਤ ਚੱਲ ਰਹੀ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਸੇ ਦੌਰਾਨ ਸਿੱਖ ਸੁਪਰੀਮ ਸੁਸਾਇਟੀ ਆਕਲੈਂਡ ਦੇ ਪ੍ਰਧਾਨ ਨੂੰ ਪੱਤਰ ਵੀ ਲਿਖਿਆ ਹੈ, ਜਿਸ ਵਿਚ ਸਰਕਾਰ ਨਾਲ ਰਾਬਤਾ ਬਣਾ ਕੇ ਸਿੱਖ ਨੌਜੁਆਨਾਂ ਨੂੰ ਆਪਣੇ ਪਰਿਵਾਰਕ ਮੈਂਬਰਾਂ ਤੱਕ ਪਹੁੰਚਾਉਣ ਲਈ ਸੁਹਿਰਦਤਾ ਨਾਲ ਯਤਨ ਕਰਨ ਦੀ ਅਪੀਲ ਕੀਤੀ ਹੈ।

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਬਾਬਾ ਮਨਜੀਤ ਸਿੰਘ ਹਰਖੋਵਾਲ ਅਤੇ ਡਾ. ਹਰਦਾਸ ਸਿੰਘ ਦੇ ਚਲਾਣੇ 'ਤੇ ਦੁਖ ਪ੍ਰਗਟਾਇਆ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਿੱਖ ਪੰਥ ਦੀ ਅਹਿਮ ਸ਼ਖ਼ਸੀਅਤ ਸੰਤ ਬਾਬਾ ਮਨਜੀਤ ਸਿੰਘ ਹਰਖੋਵਾਲ ਵਾਲਿਆਂ ਅਤੇ ਪ੍ਰਸਿੱਧ ਸਿੱਖ ਡਾ. ਹਰਦਾਸ ਸਿੰਘ ਦੇ ਅਕਾਲ ਚਲਾਣੇ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਹ ਦੋਵੇਂ ਸ਼ਖ਼ਸੀਅਤਾਂ ਸਿੱਖ ਕੌਮ ਦੀਆਂ ਅਹਿਮ ਸ਼ਖ਼ਸੀਅਤਾਂ ਸਨ, ਜਿਨ੍ਹਾਂ ਦੇ ਚਲਾਣੇ ਨਾਲ ਵੱਡਾ ਘਾਟਾ ਪਿਆ ਹੈ। ਉਨ੍ਹਾਂ ਕਿਹਾ ਕਿ ਸੰਤ ਬਾਬਾ ਜਵਾਲਾ ਸਿੰਘ ਹਰਖੋਵਾਲ ਵਾਲਿਆਂ ਤੋਂ ਵਰੋਸਾਏ ਬਾਬਾ ਮਨਜੀਤ ਸਿੰਘ ਹਰਖੋਵਾਲ ਵਾਲੇ ਸਿੱਖੀ ਪ੍ਰਚਾਰ ਲਈ ਨਿਰੰਤਰ ਤੱਤਪਰ ਸਨ ਅਤੇ ਉਨ੍ਹਾਂ ਨੇ ਵੱਡੀ ਗਿਣਤੀ ਸੰਗਤਾਂ ਨੂੰ ਨਾਮਬਾਣੀ ਨਾਲ ਜੋੜਿਆ। ਇਸੇ ਤਰ੍ਹਾਂ ਡਾ. ਹਰਦਾਸ ਸਿੰਘ ਨੇ ਸਿਹਤ ਸੇਵਾਵਾਂ ਦੇ ਖੇਤਰ ਵਿਚ ਵੱਡਾ ਯੋਗਦਾਨ ਪਾਇਆ ਹੈ। ਡਾ. ਹਰਦਾਸ ਸਿੰਘ ਸ਼੍ਰੋਮਣੀ ਕਮੇਟੀ ਦੇ ਸ੍ਰੀ ਗੁਰੂ ਰਾਮਦਾਸ ਚੈਰੀਟੇਬਲ ਟਰੱਸਟ ਦੇ ਮੈਂਬਰ ਸਨ, ਜਿਨ੍ਹਾਂ ਨੇ ਸ਼੍ਰੋਮਣੀ ਕਮੇਟੀ ਦੀਆਂ ਮੈਡੀਕਲ ਸੇਵਾਵਾਂ ਨੂੰ ਹਮੇਸ਼ਾ ਹੀ ਬਿਹਤਰ ਦਿਸ਼ਾ ਦੇਣ ਲਈ ਸਹਿਯੋਗ ਕੀਤਾ। ਐਡਵੋਕੇਟ ਧਾਮੀ ਨੇ ਕਿਹਾ ਕਿ ਇਨ੍ਹਾਂ ਦੋਹਾਂ ਸ਼ਖ਼ਸੀਅਤਾਂ ਦੀ ਪੰਥਕ ਦੇਣ ਨੂੰ ਹਮੇਸ਼ਾ ਯਾਦ ਰੱਖਿਆ ਜਾਵੇਗਾ। ੧੭ ਜਨਵਰੀ

# ਤਖ਼ਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਰਜਿੰਦਰ ਸਿੰਘ ਦੇ ਅਕਾਲ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਤਖ਼ਤ ਸ੍ਰੀ ਹਰਿਮੰਦਰ ਜੀ, ਪਟਨਾ ਸਾਹਿਬ ਬਿਹਾਰ ਦੇ ਮੁੱਖ ਗ੍ਰੰਥੀ ਗਿਆਨੀ ਰਜਿੰਦਰ ਸਿੰਘ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਇਜ਼ਹਾਰ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਗਿਆਨੀ ਰਜਿੰਦਰ ਸਿੰਘ ਦਾ ਪਿਛਲੇ ਕੁਝ ਦਿਨਾ ਤੋਂ ਹਸਪਤਾਲ ਵਿਚ ਇਲਾਜ ਚਲ ਰਿਹਾ ਸੀ, ਜੋ ਅਜ ਅਕਾਲ ਚਲਾਣਾ ਕਰ ਗਏ ਹਨ। ਉਨ੍ਹਾਂ ਕਿਹਾ ਕਿ ਗਿਆਨੀ ਰਜਿੰਦਰ ਸਿੰਘ ਨੇ ਤਖ਼ਤ ਸਾਹਿਬ ਵਿਖੇ ਲੰਮਾ ਸਮਾਂ ਸੇਵਾਵਾਂ ਨਿਭਾਈਆਂ ਹਨ। ਉਨ੍ਹਾਂ ਦੇ ਅਕਾਲ ਚਲਾਣੇ ਨਾਲ ਸਿੱਖ ਜਗਤ ਨੂੰ ਵੱਡਾ ਘਾਟਾ ਪਿਆ ਹੈ। ਐਡਵੋਕੇਟ ਧਾਮੀ ਨੇ ਗਿਆਨੀ ਰਜਿੰਦਰ ਸਿੰਘ ਦੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਨਾਂ ਵਿਚ ਨਿਵਾਸ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਦੇਣ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ ਨੇ ਵੀ ਗਿਆਨੀ ਰਜਿੰਦਰ ਸਿੰਘ ਦੇ ਅਕਾਲ ਚਲਾਣਾ ਕਰ ਜਾਣ 'ਤੇ ਦੁਖ ਦਾ ਇਜ਼ਹਾਰ ਕਰਦਿਆਂ ਪਰਿਵਾਰ ਨਾਲ ਹਮਦਰਦੀ ਦਾ ਪ੍ਰਗਟਾਵਾ ਕੀਤਾ। ੧੭ ਜਨਵਰੀ

# ਸ਼੍ਰੋਮਣੀ ਕਮੇਟੀ ਵੱਲੋਂ ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ ਦੀ ਰਿਹਾਈ 'ਚ ਅੜਿੱਕਾ ਬਣੀ ਕੇਜਰੀਵਾਲ ਸਰਕਾਰ ਦੀ ਕਰੜੀ ਆਲੋਚਨਾ

## ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਦਿੱਲੀ ਸਰਕਾਰ ਵਿਰੁੱਧ ਨਿੰਦਾ ਮਤਾ ਪਾਸ, ਭਾਰਤ ਸਰਕਾਰ ਪਾਸੋਂ ਦਖ਼ਲ ਦੀ ਮੰਗ

## ਪ੍ਰੋ. ਭੁੱਲਰ ਦੀ ਰਿਹਾਈ ਦੀ ਫਾਈਲ ਰੱਦ ਕਰਨ ਨਾਲ ਕੇਜਰੀਵਾਲ ਦਾ ਸਿੱਖ ਵਿਰੋਧੀ ਚਿਹਰਾ ਸਾਹਮਣੇ ਆਇਆ-ਐਡਵੋਕੇਟ ਧਾਮੀ

## ਸ਼ਹੀਦ ਹੋਏ ਭਾਈ ਕ੍ਰਿਸ਼ਨ ਭਗਵਾਨ ਸਿੰਘ ਤੇ ਭਾਈ ਗੁਰਜੀਤ ਸਿੰਘ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਉਣ ਦਾ ਫੈਸਲਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ ਦੀ ਰਿਹਾਈ ਦੇ ਕੇਸ ਨੂੰ ਦਿੱਲੀ ਦੀ ਕੇਜਰੀਵਾਲ ਸਰਕਾਰ ਵੱਲੋਂ ਰੱਦ ਕੀਤੇ ਜਾਣ ਨੂੰ ਸਿੱਖ ਭਾਵਨਾਵਾਂ ਨਾਲ ਖਿਲਵਾੜ ਕਰਾਰ ਦਿੱਤਾ ਹੈ। ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਵਿਖੇ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਦਿੱਲੀ ਸਰਕਾਰ ਦੇ ਪ੍ਰੋ. ਭੁੱਲਰ ਦੀ ਰਿਹਾਈ ਨੂੰ ਲੈ ਕੇ ਨਾਂਹਪੱਖੀ ਰਵੱਈਏ ਦੀ ਕਰੜੀ ਆਲੋਚਨਾ ਕਰਦਿਆਂ ਭਾਰਤ ਸਰਕਾਰ ਪਾਸੋਂ ਇਸ ਮਾਮਲੇ ਵਿਚ ਦਖ਼ਲ ਦੀ ਮੰਗ ਕੀਤੀ ਗਈ ਹੈ। ਇਕੱਤਰਤਾ ਮਗਰੋਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੱਤਰਕਾਰਾਂ

ਨਾਲ ਗੱਲਬਾਤ ਕਰਦਿਆਂ ਕਿਹਾ ਕਿ ਆਮ ਆਦਮੀ ਪਾਰਟੀ ਦਾ ਸਿੱਖ ਵਿਰੋਧੀ ਰਵੱਈਆ ਹੁਣ ਬਿਲਕੁਲ ਸਾਹਮਣੇ ਆ ਚੁੱਕਾ ਹੈ। ਉਨ੍ਹਾਂ ਕਿਹਾ ਕਿ ਇਕ ਪਾਸੇ ੧੯੮੪ ਦੀ ਸਿੱਖ ਨਸਲਕੁਸ਼ੀ ਦੇ ਦੋਸ਼ੀ ਕਸ਼ੋਰੀ ਲਾਲ ਨੂੰ ਦਿੱਲੀ ਸਰਕਾਰ ਵੱਲੋਂ ਕਈ ਵਾਰ ਪੈਰੋਲ ਦਵਾਈ ਜਾ ਚੁੱਕੀ ਹੈ, ਜਦਕਿ ਦੂਸਰੇ ਪਾਸੇ ਸਾਰੀਆਂ ਰੋਕਾਂ ਖ਼ਤਮ ਹੋਣ ਦੇ ਬਾਵਜੂਦ ਵੀ ਸਿੱਖ ਬੰਦੀ ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ ਦੇ ਮਾਮਲੇ ਵਿਚ ਅੜਿੱਕਾ ਪਾਇਆ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ੨੦੧੯ ਵਿਚ ਭਾਰਤ ਸਰਕਾਰ ਵੱਲੋਂ ਸ੍ਰੀ ਗੁਰੂ ਨਾਨਕ ਦੇਵ ਜੀ ਦੇ ੫੫੦ਵੇਂ ਪ੍ਰਕਾਸ਼ ਪੁਰਬ ਮੌਕੇ ਸਿੱਖ ਬੰਦੀਆਂ ਦੀ ਰਿਹਾਈ ਦਾ ਐਲਾਨ ਕੀਤਾ ਗਿਆ ਸੀ, ਪਰ ਦਿੱਲੀ ਦੀ ਕੇਜਰੀਵਾਲ ਸਰਕਾਰ ਪ੍ਰੋ. ਭੁੱਲਰ ਦੀ ਫਾਈਲ 'ਤੇ ਸਹੀ ਨਹੀਂ ਪਾ ਰਹੀ। ਇਸ ਮਾਮਲੇ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਭਾਰਤ ਸਰਕਾਰ ਤੱਕ ਵੀ ਜਾਵੇਗੀ ਅਤੇ ਜੇਕਰ ਲੋੜ ਪਈ ਤਾਂ ਕਾਨੂੰਨੀ ਕਾਰਵਾਈ ਵੀ ਅੱਗੇ ਵਧਾਈ ਜਾਵੇਗੀ। ਉਨ੍ਹਾਂ ਕਿਹਾ ਕਿ ਦਿੱਲੀ ਦੇ ਮੁੱਖ ਮੰਤਰੀ ਕੇਜਰੀਵਾਲ ਵੱਲੋਂ ੧੯੮੪ ਦੇ ਸਿੱਖ ਕਤਲੇਆਮ ਸਬੰਧੀ ਬੀਤੇ 'ਚ ਕਾਂਗਰਸ ਨੂੰ ਕਲੀਨ ਚਿੱਟ ਦੇਣ ਵਾਲਾ ਬਿਆਨ ਵੀ ਉਸ ਦੀ ਸਿੱਖ ਵਿਰੋਧੀ ਮਾਨਸਿਕਤਾ ਨੂੰ ਪ੍ਰਗਟਾਉਂਦਾ ਹੈ। ਉਨ੍ਹਾਂ ਕਿਹਾ ਕਿ ਸਿੱਖ ਅਜਿਹੇ ਦੋਗਲੇ ਕਿਰਦਾਰ ਵਾਲੇ ਵਿਅਕਤੀ ਨੂੰ ਕਦੇ ਮੁਆਫ਼ ਨਹੀਂ ਕਰਨਗੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਮੰਗ ਕੀਤੀ ਕਿ ਪ੍ਰੋ. ਭੁੱਲਰ ਦੇ ਨਾਲ-ਨਾਲ ਸਜ਼ਾਵਾਂ ਪੂਰੀਆਂ ਕਰ ਚੁੱਕੇ ਹਰ ਸਿੱਖ ਬੰਦੀ ਨੂੰ ਰਿਹਾਅ ਕੀਤਾ ਜਾਵੇ।

ਐਡਵੋਕੇਟ ਧਾਮੀ ਨੇ ਦੱਸਿਆ ਕਿ ਅੰਤ੍ਰਿੰਗ ਕਮੇਟੀ ਵੱਲੋਂ ਇਕ ਹੋਰ ਅਹਿਮ ਫੈਸਲਾ ਕਰਦਿਆਂ ਬਰਗਾੜੀ ਵਿਖੇ ਹੋਈ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੇ ਰੋਸ 'ਚ ਬਹਿਬਲ ਕਲਾਂ ਵਿਖੇ ਸੰਗਤਾਂ ਵੱਲੋਂ ਲਗਾਏ ਧਰਨੇ ਦੌਰਾਨ ਸ਼ਹੀਦ ਹੋਏ ਭਾਈ ਕ੍ਰਿਸ਼ਨ ਭਗਵਾਨ ਸਿੰਘ ਅਤੇ ਭਾਈ ਗੁਰਜੀਤ ਸਿੰਘ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਉਣ ਨੂੰ ਪ੍ਰਵਾਨ ਕੀਤਾ ਗਿਆ ਹੈ। ਇਸ ਦੇ ਨਾਲ ਹੀ ਅੰਤ੍ਰਿੰਗ ਕਮੇਟੀ ਨੇ ਭਾਰਤ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਵੱਲੋਂ ਦਸਵੇਂ ਪਾਤਸ਼ਾਹ ਦੇ ਸਾਹਿਬਜ਼ਾਦਿਆਂ ਦੇ ਸ਼ਹੀਦੀ ਦਿਹਾੜੇ ਨੂੰ 'ਵੀਰ ਬਾਲ ਦਿਵਸ' ਦਾ ਨਾਂ ਦੇਣ ਦੇ ਮਾਮਲੇ ਵਿਚ ਕਾਹਲੀ ਨਾ ਕਰਨ ਦੀ ਅਪੀਲ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸਾਹਿਬਜ਼ਾਦਿਆਂ ਦੇ ਸਬੰਧ ਵਿਚ ਭਾਰਤ ਸਰਕਾਰ ਦਾ ਇਹ ਫੈਸਲਾ ਭਾਵੇਂ ਸਵਾਗਤਯੋਗ ਹੈ, ਪਰ ਇਸ ਦੇ ਨਾਂ ਸਬੰਧੀ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਰਪ੍ਰਸਤੀ ਹੇਠ ਸਿੱਖ ਜਥੇਬੰਦੀਆਂ ਦੀ ਰਾਇ ਉਪਰੰਤ ਹੀ ਲਾਗੂ ਕੀਤਾ ਜਾਣਾ ਚਾਹੀਦਾ ਹੈ। ਉਨ੍ਹਾਂ ਗੱਲਬਾਤ ਦੌਰਾਨ ਦੱਸਿਆ ਕਿ ਬੀਤੇ ਦਿਨੀਂ ਰਾਜਸਥਾਨ ਨਾਲ ਸਬੰਧਤ ਸਵਾਮੀ ਬ੍ਰਹਮਦੇਵ ਡੇਰੇ ਵੱਲੋਂ ਗੁਰਬਾਣੀ ਦੀਆਂ ਤੁਕਾਂ ਬਦਲਣ ਦੀ ਕੋਝੀ ਹਰਕਤ ਦਾ ਸ਼੍ਰੋਮਣੀ ਕਮੇਟੀ ਵੱਲੋਂ ਸਖ਼ਤ ਨੋਟਿਸ ਲਿਆ ਗਿਆ ਸੀ, ਜਿਸ 'ਤੇ ਅੱਜ ਸਬੰਧਤ ਵੱਲੋਂ ਮੁਆਫ਼ੀਨਾਮਾ ਭੇਜਿਆ ਗਿਆ ਹੈ। ਉਨ੍ਹਾਂ ਕਿਹਾ ਕਿ ਸੋਸ਼ਲ ਮੀਡੀਆ 'ਤੇ ਸਿੱਖ ਭਾਵਨਾਵਾਂ ਨੂੰ ਠੇਸ ਪਹੁੰਚਾਉਣ ਵਾਲੇ ਮਾਮਲਿਆਂ ਸਬੰਧੀ ਸਰਕਾਰਾਂ ਨੂੰ ਸਖ਼ਤ ਨਿਯਮ ਬਣਾਉਣੇ ਚਾਹੀਦੇ ਹਨ। ਇਸ ਤੋਂ ਇਲਾਵਾ ਪ੍ਰੀਖਿਆਵਾਂ ਦੌਰਾਨ ਸਿੱਖਾਂ ਨੂੰ ਕਕਾਰ ਉਤਾਰਨ ਲਈ ਮਜ਼ਬੂਰ ਕਰਨ ਦੇ ਮਾਮਲੇ ਵੀ ਨਿੰਦਣਯੋਗ ਹਨ। ਇਸ ਮਾਮਲੇ ਵਿਚ ਸ਼੍ਰੋਮਣੀ ਕਮੇਟੀ ਨੇ ਇਕ ਸਬ-ਕਮੇਟੀ ਗਠਤ ਕਰਨ ਦਾ ਫੈਸਲਾ ਕੀਤਾ ਹੈ, ਜੋ ਸਮੇਂ-ਸਮੇਂ ਸਰਕਾਰਾਂ ਅਤੇ ਘੱਟਗਿਣਤੀ ਕਮਿਸ਼ਨ ਤੱਕ ਰਾਬਤਾ ਬਣਾਏਗੀ।

ਐਡਵੋਕੇਟ ਧਾਮੀ ਨੇ ਦੱਸਿਆ ਕਿ ਗੁਰਮਤਿ ਸੰਗੀਤ ਦੇ ਉਸਤਾਦ ਪਦਮਸ੍ਰੀ ਪ੍ਰੋ. ਕਰਤਾਰ ਸਿੰਘ ਦੀ ਤਸਵੀਰ ਵੀ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਈ ਜਾਵੇਗੀ। ਇਸ ਦੇ ਨਾਲ ਹੀ ਸ੍ਰੀ ਅਨੰਦਪੁਰ ਸਾਹਿਬ ਵਿਖੇ ਸ਼੍ਰੋਮਣੀ ਕਮੇਟੀ ਵੱਲੋਂ ਚਲਾਈ ਜਾ ਰਹੀ ਗੁਰਮਤਿ ਸੰਗੀਤ ਅਕੈਡਮੀ ਦਾ ਨਾਂ ਵੀ ਹੁਣ ਪ੍ਰੋ. ਕਰਤਾਰ ਸਿੰਘ ਦੇ ਨਾਂ 'ਤੇ ਹੋਵੇਗਾ। ਇਸ ਸਬੰਧ ਵਿਚ ਅੰਤ੍ਰਿੰਗ ਕਮੇਟੀ ਨੇ ਪ੍ਰਵਾਨਗੀ ਦੇ ਦਿੱਤੀ

ਹੈ। ਅੰਤ੍ਰਿੰਗ ਕਮੇਟੀ ਵੱਲੋਂ ਪ੍ਰੋ. ਕਰਤਾਰ ਸਿੰਘ ਪਦਮਸ੍ਰੀ, ਸ. ਹਰਿੰਦਰ ਸਿੰਘ ਰਣੀਆ, ਸੰਤ ਮਨਜੀਤ ਸਿੰਘ ਹਰਖੋਵਾਲ, ਗਿਆਨੀ ਰਾਜਿੰਦਰ ਸਿੰਘ ਹੈੱਡ ਗ੍ਰੰਥੀ ਤਖ਼ਤ ਸ੍ਰੀ ਪਟਨਾ ਸਾਹਿਬ ਅਤੇ ਡਾ. ਹਰਦਾਸ ਸਿੰਘ ਦੇ ਅਕਾਲ ਚਲਾਣਾ ਕਰ ਜਾਣ 'ਤੇ ਸ਼ੋਕ ਮਤਾ ਪਾਸ ਕਰਕੇ ਸ਼ਰਧਾਜਲੀ ਭੇਟ ਕੀਤੀ ਗਈ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਜਨਰਲ ਸਕੱਤਰ ਸ. ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਕਮੇਟੀ ਮੈਂਬਰ ਸ. ਸਰਵਣ ਸਿੰਘ ਕੁਲਾਰ, ਸ. ਸੁਰਜੀਤ ਸਿੰਘ ਗੜ੍ਹੀ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਅਮਰਜੀਤ ਸਿੰਘ ਬੰਡਾਲਾ, ਬੀਬੀ ਗੁਰਪ੍ਰੀਤ ਕੌਰ, ਸ. ਜੋਧ ਸਿੰਘ ਸਮਰਾ, ਬਾਬਾ ਗੁਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸੁਲੱਖਣ ਸਿੰਘ ਭੰਗਾਲੀ, ਸ. ਸੁਖਬੀਰ ਸਿੰਘ, ਸ. ਨਿਰਵੈਲ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ਼ਾਹਬਾਜ਼ ਸਿੰਘ ਹਾਜ਼ਰ ਸਨ। ੨੧ ਜਨਵਰੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਲੁਧਿਆਣਾ ਵਿਖੇ ਗੁਟਕਾ ਸਾਹਿਬ ਦੀ ਬੇਅਦਬੀ ਦੀ ਕੀਤੀ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਲੁਧਿਆਣਾ ਦੇ ਬਸੰਤ ਨਗਰ ਵਿਚ ਗੁਰਬਾਣੀ ਦੇ ਪਾਵਨ ਗੁਟਕਾ ਸਾਹਿਬ ਦੀ ਹੋਈ ਬੇਅਦਬੀ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਸਮੇਂ ਪੰਜਾਬ ਵਿਚ ਚੋਣਾਂ ਦਾ ਮਾਹੌਲ ਹੈ ਅਤੇ ਕੁਝ ਲੋਕ ਗੁਰਬਾਣੀ ਦਾ ਨਿਰਾਦਰ ਕਰਕੇ ਸੂਬੇ ਦਾ ਮਾਹੌਲ ਖਰਾਬ ਕਰਨਾ ਚਾਹੁੰਦੇ ਹਨ, ਅਜਿਹੇ ਵਿਚ ਸੰਗਤਾਂ ਸੁਚੇਤ ਰਹਿਣ। ਉਨ੍ਹਾਂ ਕਿਹਾ ਕਿ ਜਦੋਂ ਬੇਅਦਬੀ ਦਾ ਮਾਮਲਾ ਸਾਹਮਣੇ ਆਉਂਦਾ ਹੈ ਤਾਂ ਸੰਗਤ ਦੀਆਂ ਭਾਵਨਾਵਾਂ ਨੂੰ ਠੇਸ ਪੁਜਦੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪਿਛਲੇ ਕੁਝ ਸਮੇਂ ਤੋਂ ਗੁਰਬਾਣੀ ਦੀ ਬੇਅਦਬੀ ਦੀਆਂ ਘਟਨਾਵਾਂ ਲਗਾਤਾਰ ਵਾਪਰ ਰਹੀਆਂ ਹਨ, ਪਰ ਸਰਕਾਰ ਵੱਲੋਂ ਕੋਈ ਵੀ ਢੁੱਕਵੀਂ ਕਾਰਵਾਈ ਨਹੀਂ ਕੀਤੀ ਜਾ ਰਹੀ। ਉਨ੍ਹਾਂ ਕਿਹਾ ਕਿ ਲੁਧਿਆਣਾ ਵਿਖੇ ਵਾਪਰੀ ਤਾਜ਼ਾ ਘਟਨਾ ਦੇ ਦੋਸ਼ੀਆਂ ਨੂੰ ਜਲਦ ਗ੍ਰਿਫ਼ਤਾਰ ਕਰਕੇ ਸਖ਼ਤ ਸਜ਼ਾਵਾਂ ਦਿੱਤੀਆਂ ਜਾਣ। ਉਨ੍ਹਾਂ ਸੰਗਤ ਨੂੰ ਵੀ ਅਪੀਲ ਕੀਤੀ ਕਿ ਉਹ ਚੋਣਾਂ ਦੇ ਮਾਹੌਲ ਵਿਚ ਸੁਚੇਤ ਰਹਿਣ ਤਾਂ ਜੋ ਪੰਥ ਦੋਖੀਆਂ ਦੀਆਂ ਚਾਲਾਂ ਸਫਲ ਨਾ ਹੋ ਸਕਣ। ੧੮ ਜਨਵਰੀ

## ਧਰਮ ਪ੍ਰਚਾਰ ਕਮੇਟੀ ਵੱਲੋਂ ਪ੍ਰਕਾਸ਼ਤ ਪੁਸਤਕ 'ਟਰੁੱਥ ਅਬਾਊਟ ਨਾਭਾ' ਐਡਵੋਕੇਟ ਧਾਮੀ ਵੱਲੋਂ ਕੀਤੀ ਗਈ ਜਾਰੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬੀਤੇ ਕੱਲ੍ਹ ਧਰਮ ਪ੍ਰਚਾਰ ਕਮੇਟੀ ਵੱਲੋਂ ਦੁਬਾਰਾ ਪ੍ਰਕਾਸ਼ਤ ਕੀਤੀ ਗਈ ਪੁਸਤਕ 'ਠਰੁਟਹ ਅਬੋਟ ੳਬਹੳ' ਨੂੰ ਜਾਰੀ ਕੀਤਾ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਪੁਸਤਕ ਜਾਰੀ ਕਰਨ ਮੌਕੇ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖ ਇਤਿਹਾਸ

ਨਾਲ ਸਬੰਧਤ ਅਹਿਮ ਦਸਤਾਵੇਜ਼ਾਂ ਨੂੰ ਮੁੜ ਪ੍ਰਕਾਸ਼ਤ ਕਰ ਰਹੀ ਹੈ, ਤਾਂ ਜੋ ਸੰਗਤਾਂ ਇਤਿਹਾਸ ਤੋਂ ਜਾਣੂ ਹੋ ਸਕਣ। ਉਨ੍ਹਾਂ ਕਿਹਾ ਕਿ ਇਹ ਪੁਸਤਕ ਨਾਭਾ ਦੇ ਮਹਾਰਾਜਾ ਰਿਪੁਦਮਨ ਸਿੰਘ ਨਾਲ ਸਬੰਧਤ ਇਤਿਹਾਸਕ ਦਸਤਾਵੇਜ਼ ਹੈ, ਜਿਸ ਵਿਚ ਅੰਗਰੇਜ਼ਾਂ ਵੱਲੋਂ ਮਹਾਰਾਜਾ ਨਾਭਾ ਨਾਲ ਕੀਤੇ ਧੋਖੇ ਦੀ ਵਿਥਿਆ ਦਰਜ਼ ਹੈ। ਉਨ੍ਹਾਂ ਦੱਸਿਆ ਕਿ ਇਹ ਪੁਸਤਕ ੧੯੨੩ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਪ੍ਰਕਾਸ਼ਤ ਕੀਤੀ ਗਈ ਸੀ, ਜਿਸ ਨੂੰ ਹੁਣ ਦੁਬਾਰਾ ਛਾਪਿਆ ਗਿਆ ਹੈ, ਤਾਂ ਜੋ ਸੰਗਤਾਂ ਆਪਣੇ ਵਡੇਰਿਆਂ ਦੇ ਇਤਿਹਾਸ ਤੋਂ ਸੇਧ ਪ੍ਰਾਪਤ ਕਰ ਸਕਣ। ਇਹ ਪੁਸਤਕ ਸ਼੍ਰੋਮਣੀ ਕਮੇਟੀ ਵੱਲੋਂ ਭੇਟਾ ਰਹਿਤ ਦਿੱਤੀ ਜਾਵੇਗੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਜਨਰਲ ਸਕੱਤਰ ਸ. ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਕਮੇਟੀ ਮੈਂਬਰ ਸ. ਸਰਵਣ ਸਿੰਘ ਕੁਲਾਰ, ਸ. ਸੁਰਜੀਤ ਸਿੰਘ ਗੜ੍ਹੀ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਅਮਰਜੀਤ ਸਿੰਘ ਬੰਡਾਲਾ, ਬੀਬੀ ਗੁਰਪ੍ਰੀਤ ਕੌਰ, ਸ. ਜੋਧ ਸਿੰਘ ਸਮਰਾ, ਬਾਬਾ ਗੁਰਪ੍ਰੀਤ ਸਿੰਘ, ਇੰਚਾਰਜ ਲਿਟਰੇਚਰ ਸ. ਗੁਰਮੀਤ ਸਿੰਘ ਆਦਿ ਮੌਜੂਦ ਸਨ।੨੨ ਜਨਵਰੀ

## ਗੁਰਦਾਸਪੁਰ ਦੇ ਪਿੰਡ ਧਾਰੀਵਾਲ ਭੋਜਾਂ ਵਿਖੇ ਸ਼ਾਰਟ ਸਰਕਟ ਕਾਰਨ ਪਾਵਨ ਸਰੂਪ ਅਗਨ ਭੇਟ ਹੋਣ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗੁਰਦਾਸਪੁਰ ਜ਼ਿਲ੍ਹੇ ਦੇ ਪਿੰਡ ਧਾਰੀਵਾਲ ਭੋਜਾਂ ਵਿਖੇ ਬਿਜਲੀ ਦੇ ਸ਼ਾਰਟ ਸਰਕਟ ਹੋਣ ਕਾਰਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ ਭੇਟ ਹੋਣ 'ਤੇ ਦੁੱਖ ਪ੍ਰਗਟਾਇਆ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸੰਗਤਾਂ ਨੂੰ ਬਾਰ-ਬਾਰ ਅਪੀਲ ਕਰਕੇ ਬਿਜਲੀ ਉਪਕਰਣਾਂ ਦੀ ਸਹੀ ਦੇਖਭਾਲ ਅਤੇ ਗੁਰਦੁਆਰਾ ਸਾਹਿਬਾਨ ਅੰਦਰ ਹਰ ਵਕਤ ਨਿਗਰਾਨੀ ਲਈ ਕਿਹਾ ਜਾਂਦਾ ਹੈ। ਪਰ ਦੁੱਖ ਦੀ ਗੱਲ ਹੈ ਕਿ ਪ੍ਰਬੰਧਕਾਂ ਦੀ ਅਣਗਹਿਲੀ ਕਾਰਨ ਬਿਜਲੀ ਉਪਕਰਣਾਂ ਦੁਆਰਾ ਗੁਰੂ ਘਰਾਂ ਅੰਦਰ ਅੱਗ ਲੱਗਣ ਦੀਆਂ ਦੁਖਦਾਈ ਘਟਨਾਵਾਂ ਵਾਪਰਦੀਆਂ ਹਨ। ਉਨ੍ਹਾਂ ਗੁਰਦੁਆਰਾ ਪ੍ਰਬੰਧਕਾਂ ਅਤੇ ਸੇਵਾਦਾਰਾਂ ਨੂੰ ਸੁਚੇਤ ਰੂਪ ਵਿਚ ਗੁਰਦੁਆਰਾ ਸਾਹਿਬ ਦੀ ਸੇਵਾ ਸੰਭਾਲ ਕਰਨ ਦੀ ਅਪੀਲ ਕਰਦਿਆਂ ਬਿਜਲੀ ਉਪਕਰਣ ਲੋੜ ਅਨੁਸਾਰ ਹੀ ਚਲਾਉਣ ਲਈ ਕਿਹਾ। ਉਨ੍ਹਾਂ ਨੇ ਸੰਗਤਾਂ ਤੇ ਗੁਰਦੁਆਰਾ ਪ੍ਰਬੰਧਕਾਂ ਨੂੰ ਵੀ ਆਪਣੀ ਜ਼ਿੰਮੇਵਾਰੀ ਸੁਹਿਰਦਤਾ ਨਾਲ ਨਿਭਾਉਣ ਦੀ ਅਪੀਲ ਕੀਤੀ। ੨੨ ਜਨਵਰੀ

## ਐਚ.ਡੀ.ਐਫ.ਸੀ. ਬੈਂਕ ਵੱਲੋਂ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠਲੇ ਸਕੂਲਾਂ ਲਈ 240 ਕੰਪਿਊਟਰ ਤੇ 18 ਸਮਾਰਟ ਕਲਾਸ ਪ੍ਰੋਜੈਕਟਰ ਭੇਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਪ੍ਰੇਰਣਾ ਸਦਕਾ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠ ਚੱਲ ਰਹੇ ਸਕੂਲਾਂ ਵਿਚ ਕੰਪਿਊਟਰ ਲੈਬ ਲਈ ਐਚ.ਡੀ.ਐਫ.ਸੀ. ਬੈਂਕ ਵੱਲੋਂ ੨੪੦ ਕੰਪਿਊਟਰ ਸੈੱਟ ਅਤੇ ੧੮ ਸਮਾਰਟ ਕਲਾਸ ਪ੍ਰੋਜੈਕਟਰ ਦਿੱਤੇ ਗਏ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਐਚ.ਡੀ.ਐਫ.ਸੀ. ਬੈਂਕ ਦੇ ਅਧਿਕਾਰੀਆਂ ਸ੍ਰੀ ਲਵ ਕੁਮਾਰ ਸ਼ਰਮਾ, ਸ੍ਰੀ ਵਿਵੇਕ ਅਭੀ ਨੂੰ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਗੁਰੂ ਬਖ਼ਸ਼ਿਸ਼ ਸਿਰੋਪਾਓ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਮਾਡਲ ਦੇ ਕੇ ਸਨਮਾਨਿਤ ਕੀਤਾ। ਸਨਮਾਨਿਤ

(ਬਾਕੀ ਪੰਨਾ ੪੩ 'ਤੇ)

ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਪੁਰਬ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਏ ਗਏ ਨਗਰ ਕੀਰਤਨ ਦਾ ਸੁੰਦਰ ਦ੍ਰਿਸ਼। (8 ਜਨਵਰੀ)

ਸ਼ਹੀਦ ਬਾਬਾ ਦੀਪ ਸਿੰਘ ਜੀ ਦੇ ਜਨਮ ਦਿਹਾੜੇ ਮੌਕੇ ਸ੍ਰੀ ਅਕਾਲ ਤਖਤ ਸਾਹਿਬ ਤੋਂ ਸਜਾਏ ਗਏ ਨਗਰ ਕੀਰਤਨ ਦਾ ਦ੍ਰਿਸ਼। (26 ਜਨਵਰੀ)



ਸ੍ਰੀ ਗੁਰੂ ਰਾਮਦਾਸ ਚੈਰੀਟੇਬਲ ਹਸਪਤਾਲ, ਵੱਲਾ (ਅੰਮ੍ਰਿਤਸਰ) ਵਿਖੇ ਸਰਬੱਤ ਦੇ ਭਲੇ ਲਈ ਕਰਵਾਏ ਗਏ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਵਿਸ਼ੇਸ਼ ਤੌਰ 'ਤੇ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਮੈਂਬਰ ਸ. ਅਮਰਜੀਤ ਸਿੰਘ ਭੰਡਾਲੀ, ਸ. ਸੁਰਜੀਤ ਸਿੰਘ ਭਿੱਟੇਵਡ, ਭਾਈ ਰਜਿੰਦਰ ਸਿੰਘ ਮਹਿਤਾ, ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ ਤੇ ਹੋਰ। (1 ਜਨਵਰੀ)

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਦੇ ਬਾਹਰ ਪਲਾਜ਼ਾ ਵਿਖੇ ਲਗਾਏ ਗਏ ਮੁਫ਼ਤ ਕੋਰੋਨਾ ਟੀਕਾਕਰਣ ਕੈਂਪ ਦੀ ਆਰੰਭਤਾ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਓਐਸਡੀ ਸ. ਸਤਬੀਰ ਸਿੰਘ, ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ ਅਤੇ ਹੋਰ। (1 ਜਨਵਰੀ)

ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ, ਸ੍ਰੀ ਅੰਮ੍ਰਿਤਸਰ ਵਿਖੇ ਪ੍ਰਸ਼ਾਦੇ ਤਿਆਰ ਕਰਨ ਵਾਲੀ ਮਸ਼ੀਨ ਭੇਟ ਕਰਨ 'ਤੇ ਸ਼ਰਧਾਲੂਆਂ ਨੂੰ ਸਨਮਾਨਿਤ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਓਐਸਡੀ ਸ. ਸਤਬੀਰ ਸਿੰਘ, ਮੈਨੇਜਰ ਸ. ਹਰਪ੍ਰੀਤ ਸਿੰਘ ਅਤੇ ਹੋਰ। (5 ਜਨਵਰੀ)



ਗੁਰਦੁਆਰਾ ਝੰਡਾ ਬੁੰਗਾ ਸਾਹਿਬ ਵਿਖੇ ਸ਼ਹੀਦ ਭਾਈ ਸਤਵੰਤ ਸਿੰਘ ਅਤੇ ਸ਼ਹੀਦ ਭਾਈ ਕੇਹਰ ਸਿੰਘ ਦੀ ਬਰਸੀ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਸ਼ਹੀਦ ਸਿੰਘਾਂ ਦੇ ਪਰਿਵਾਰਕ ਮੈਂਬਰਾਂ ਨੂੰ ਸਨਮਾਨਿਤ ਕਰਦੇ ਹੋਏ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਮੈਂਬਰ ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ ਅਤੇ ਹੋਰ। (6 ਜਨਵਰੀ)

ਗੁਰਦੁਆਰਾ ਸ੍ਰੀ ਗੁਰੂ ਸਿੰਘ ਸਭਾ ਮਾਡਲ ਟਾਊਨ, ਐਕਸਟੈਂਸ਼ਨ ਲੁਧਿਆਣਾ ਵਿਖੇ ਗੁਰਮਤਿ ਸੰਗੀਤ ਦੇ ਉਸਤਾਦ ਪਦਮਸ੍ਰੀ ਪ੍ਰੋ: ਕਰਤਾਰ ਸਿੰਘ ਨਮਿਤ ਅੰਤਿਮ ਅਰਦਾਸ ਸਮਾਗਮ ਸਮੇਂ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਨਾਲ ਹਨ ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ ਤੇ ਹੋਰ। (7 ਜਨਵਰੀ)

ਸ਼੍ਰੋਮਣੀ ਕਮੇਟੀ ਦੇ ਮੁੱਖ ਦਫਤਰ ਵਿਖੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਪ੍ਰਬੰਧਾਂ ਸਬੰਧੀ ਅਧਿਕਾਰੀਆਂ ਨਾਲ ਇਕੱਤਰਤਾ ਕਰਦੇ ਹੋਏ। (11 ਜਨਵਰੀ)

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹਰਿ ਕੀ ਪਉੜੀ ਦੇ ਸਥਾਨ 'ਤੇ ਫ਼ਰਸ਼ ਅਤੇ ਗਾਰਡਰ ਤਬਦੀਲ ਕਰਨ ਦੀ ਸੇਵਾ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਬਾਬਾ ਪ੍ਰਦੀਪ ਸਿੰਘ, ਅੰਤ੍ਰਿੰਗ ਮੈਂਬਰ ਸ. ਗੁਰਿੰਦਰਪਾਲ ਸਿੰਘ ਗੋਰਾ, ਮੈਂਬਰ ਸ. ਸੁਖਹਰਪ੍ਰੀਤ ਸਿੰਘ ਰੋਡੇ ਅਤੇ ਹੋਰ। (17 ਜਨਵਰੀ)

ਸ਼੍ਰੋਮਣੀ ਕਮੇਟੀ ਦੇ ਮੁੱਖ ਦਫਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਪ੍ਰਧਾਨਗੀ ਕਰਦੇ ਹੋਏ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਪ੍ਰਧਾਨ, ਇਕੱਤਰਤਾ ਵਿਚ ਹਾਜ਼ਰ ਜੂਨੀ:ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਜਨਰਲ ਸਕੱਤਰ ਸ. ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਮੈਂਬਰ ਸਾਹਿਬਾਨ ਤੇ ਅਧਿਕਾਰੀ। (21 ਜਨਵਰੀ)

ਧਰਮ ਪ੍ਰਚਾਰ ਕਮੇਟੀ ਵੱਲੋਂ ਪ੍ਰਕਾਸ਼ਤ ਪੁਸਤਕ 'ਟਰੁੱਥ ਅਬਾਊਟ ਨਾਭਾ' ਲੋਕ ਅਰਪਣ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਨਾਲ ਹਨ ਜਨਰਲ ਸਕੱਤਰ ਸ. ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਮੈਂਬਰ ਸਾਹਿਬਾਨ ਤੇ ਹੋਰ। (21 ਜਨਵਰੀ)




ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਆਪਣੇ ਕਾਲਜਾਂ ਵਿਚ ਨਵੇਂ ਰੁਜਗਾਰ ਮੁੱਖੀ ਕੋਰਸ ਸ਼ੁਰੂ ਕਰਨ ਲਈ ਅਮਰੀਕੀ ਸੰਸਥਾ ਨਾਲ ਕੀਤੇ ਜਾ ਰਹੇ ਸਮਝੌਤੇ ਦੇ ਮੁੱਢਲੇ ਦੌਰ ਵਿਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਬੋਜ ਇੰਨੋਵੇਸ਼ਨ ਐਂਡ ਟੈਕਨੋਲਜ਼ੀ ਕੈਲੇਫੋਰਨੀਆ ਦੇ ਅਧਿਕਾਰੀਆਂ ਨਾਲ ਇਕ ਵਰਚੁਅਲ ਮੀਟਿੰਗ ਕਰਦੇ ਹੋਏ, ਨਾਲ ਹਨ ਮੈਂਬਰ ਸ. ਗੁਰਮੀਤ ਸਿੰਘ ਬੂਹ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ ਤੇ ਹੋਰ। (28 ਜਨਵਰੀ)







ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾ ਨੂੰ ਸੇਵਾ ਮੁਕਤੀ ਸਮੇਂ ਸਨਮਾਨਿਤ ਕਰਦੇ ਹੋਏ ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਓਐਸਡੀ ਸ. ਸਤਬੀਰ ਸਿੰਘ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸ. ਪਰਮਜੀਤ ਸਿੰਘ ਸਰੋਆ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਕੱਤਰ ਸਿੰਘ, ਸ. ਸੁਲੱਖਣ ਸਿੰਘ ਭੰਗਾਲੀ, ਸ. ਨਿਰਵੈਲ ਸਿੰਘ, ਸ. ਹਰਜਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ ਅਤੇ ਹੋਰ। (31 ਜਨਵਰੀ)







ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾ ਨੂੰ ਸੇਵਾ ਮੁਕਤੀ ਸਮੇਂ ਸਨਮਾਨਿਤ ਕਰਦੇ ਹੋਏ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸੰਪ੍ਰਦਾਇ ਦਲ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ, ਜਨਰਲ ਸਕੱਤਰ ਸ. ਕਰਨੈਲ ਸਿੰਘ ਪੰਜੋਲੀ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ, ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ, ਸ. ਬਲਦੇਵ ਸਿੰਘ ਚੂੰਘਾ, ਸ. ਗੁਰਬਚਨ ਸਿੰਘ ਕਰਮੂੰਵਾਲਾ, ਭਾਈ ਅਜਾਇਬ ਸਿੰਘ ਅਭਿਆਸੀ ਅਤੇ ਹੋਰ। (31 ਜਨਵਰੀ)

(ਪੰਨਾ ੩੪ ਦਾ ਬਾਕੀ)

ਕਰਨ ਮੌਕੇ ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠਲੇ ਸਕੂਲਾਂ ਅੰਦਰ ਬੱਚਿਆਂ ਲਈ ਹਰ ਤਰ੍ਹਾਂ ਦੀ ਸਹੂਲਤ ਦਾ ਪ੍ਰਬੰਧ ਕੀਤਾ ਜਾ ਰਿਹਾ ਹੈ, ਤਾਂ ਜੋ ਬੱਚੇ ਸਮੇਂ ਦੇ ਹਾਣੀ ਬਣ ਕੇ ਵਿਦਿਆ ਪ੍ਰਾਪਤ ਕਰ ਸਕਣ। ਉਨ੍ਹਾਂ ਕਿਹਾ ਕਿ ਐਚ.ਡੀ.ਐਫ.ਸੀ. ਬੈਂਕ ਵੱਲੋਂ ਸਕੂਲਾਂ ਲਈ ਕੀਤਾ ਗਿਆ ਇਹ ਸਹਿਯੋਗ ਸ਼ਲਾਘਾਯੋਗ ਹੈ, ਜਿਸ ਨਾਲ ਬੱਚਿਆਂ ਨੂੰ ਪੜ੍ਹਾਈ ਵਿਚ ਸਹੂਲਤ ਮਿਲੇਗੀ। ਐਡਵੋਕੇਟ ਧਾਮੀ ਨੇ ਐਚ.ਡੀ.ਐਫ.ਸੀ. ਬੈਂਕ ਦੇ ਪ੍ਰਬੰਧਕਾਂ ਦਾ ਇਸ ਕਾਰਜ ਲਈ ਧੰਨਵਾਦ ਵੀ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਓਐਸਡੀ ਸ. ਸਤਬੀਰ ਸਿੰਘ, ਚੀਫ ਅਕਾਊਂਟੈਂਟ ਸ. ਮਿਲਖਾ ਸਿੰਘ ਆਦਿ ਹਾਜ਼ਰ ਸਨ। ੨੨ ਜਨਵਰੀ

# ਸ਼੍ਰੋਮਣੀ ਕਮੇਟੀ ਵੱਲੋਂ ਸ. ਬਲਜੀਤ ਸਿੰਘ ਦਾਦੂਵਾਲ ਦੇ ਬਿਆਨ ਦੀ ਕਰੜੀ ਆਲੋਚਨਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸ. ਬਲਜੀਤ ਸਿੰਘ ਦਾਦੂਵਾਲ ਵੱਲੋਂ ਦਿੱਲੀ ਸਿੱਖ ਗੁਰਦੁਆਰਾ ਮੈਨੇਜਮੈਂਟ ਕਮੇਟੀ ਦੇ ਅਹੁਦੇਦਾਰਾਂ ਦੀ ਚੋਣ ਸਬੰਧੀ ਦਿੱਤੇ ਗਏ ਬਿਆਨ ਦੀ ਕਰੜੀ ਆਲੋਚਨਾ ਕੀਤੀ ਹੈ। ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ ਨੇ ਕਿਹਾ ਕਿ ਦਿੱਲੀ ਸਿੱਖ ਗੁਰਦੁਆਰਾ ਮੈਨੇਜਮੈਂਟ ਕਮੇਟੀ ਦੀਆਂ ਚੋਣਾਂ ਕਰਵਾਉਣਾ ਡਾਇਰੈਕਟਰ ਗੁਰਦੁਆਰਾ ਚੋਣਾਂ ਦਾ ਅਧਿਕਾਰ ਹੈ, ਨਾ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਦਾ ਅਧਿਕਾਰ ਖੇਤਰ। ਉਨ੍ਹਾਂ ਕਿਹਾ ਕਿ ਸ. ਦਾਦੂਵਾਲ ਦਿੱਲੀ ਕਮੇਟੀ ਦੇ ਅਹੁਦੇਦਾਰ ਚੁਣਨ ਮੌਕੇ ਵਾਪਰੇ ਘਟਨਾਕਰਮ ਨਾਲ ਜੋੜ ਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦਾ ਅਸਤੀਫ਼ਾ ਸਿਰਫ਼ ਸੁਰਖੀਆਂ ਬਟੋਰਨ ਲਈ ਮੰਗ ਰਹੇ ਹਨ। ਉਹ ਜਾਣਬੁਝ ਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਦਾ ਅਕਸ ਖਰਾਬ ਕਰਨ ਦਾ ਯਤਨ ਕਰ ਰਹੇ ਹਨ, ਪਰ ਸੰਗਤਾਂ ਦਾਦੂਵਾਲ ਦੀ ਅਸਲੀਅਤ ਜਾਣਦੀਆਂ ਹਨ। ਸ. ਰਮਦਾਸ ਨੇ ਕਿਹਾ ਕਿ ਸਭ ਨੂੰ ਪਤਾ ਹੈ ਕਿ ਦਿੱਲੀ ਕਮੇਟੀ ਦੇ ਅਹੁਦੇਦਾਰਾਂ ਦੀ ਚੋਣ ਸਮੇਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਵਨ ਹਜ਼ੂਰੀ ਵਿਚ ਸਰਨਾ ਭਾਰਾਵਾਂ ਅਤੇ ਸ. ਮਨਜੀਤ ਸਿੰਘ ਜੀ.ਕੇ. ਤੇ ਉਨ੍ਹਾਂ ਦੇ ਹਮਾਇਤੀਆਂ ਨੇ ਹੁਲੜਬਾਜ਼ੀ ਕੀਤੀ ਹੈ, ਪਰ ਸ. ਦਾਦੂਵਾਲ ਵਰਗੇ ਲੋਕ ਆਪਣੀ ਆਦਤ ਤੋਂ ਮਜ਼ਬੂਰ ਹੁੰਦਿਆਂ ਬੇਤੁਕੇ ਬਿਆਨ ਦੇ ਰਹੇ ਹਨ। ਉਨ੍ਹਾਂ ਸ. ਦਾਦੂਵਾਲ ਨੂੰ ਨਸੀਹਤ ਦਿੰਦਿਆਂ ਕਿਹਾ ਕਿ ਉਹ ਆਪਣੇ ਦਾਇਰੇ ਵਿਚ ਰਹਿਣ ਅਤੇ ਕੌਮ ਨੂੰ ਗੁੰਮਰਾਹ ਕਰਨ ਤੋਂ ਬਾਜ਼ ਆਉਣ। ੨੪ ਜਨਵਰੀ

# ਅੰਮ੍ਰਿਤਸਰ ਦੇ ਪਿੰਡ ਭਿੰਡੀ ਔਲਖ 'ਚ ਫੜ੍ਹੇ ਵਿਅਕਤੀ ਤੋਂ ਸਖ਼ਤੀ ਨਾਲ ਪੁੱਛ-ਗਿੱਛ ਹੋਵੇ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜ਼ਿਲ੍ਹਾ ਅੰਮ੍ਰਿਤਸਰ ਦੇ ਪਿੰਡ ਭਿੰਡੀ ਔਲਖ ਦੇ ਗੁਰਦੁਆਰਾ ਸਾਹਿਬ ਵਿਚ ਵਾਪਰੀ ਘਟਨਾ ਦੀ ਨਿੰਦਾ ਕਰਦਿਆਂ ਇਸ ਦੀ ਨਿਰਪੱਖ ਜਾਂਚ ਮੰਗੀ ਹੈ। ਸ਼੍ਰੋਮਣੀ ਕਮੇਟੀ ਦੇ ਦਫ਼ਤਰ ਤੋਂ ਜਾਰੀ ਇਕ ਬਿਆਨ ਵਿਚ ਐਡੋਵਕੇਟ ਧਾਮੀ ਨੇ ਕਿਹਾ ਕਿ ਬੀਤੇ ਕੱਲ੍ਹ ਭਿੰਡੀ ਔਲਖ ਪਿੰਡ ਵਿਚ ਫੜ੍ਹੇ ਗਏ ਇਕ ਵਿਅਕਤੀ ਵੱਲੋਂ ਉਸ ਨੂੰ ਪੈਸਿਆਂ ਦਾ ਲਾਲਚ ਦੇ ਕੇ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਬੇਅਦਬੀ ਕਰਨ ਦਾ ਇਕਬਾਲ ਕਰਨਾ ਕਈ ਸਵਾਲ ਖੜ੍ਹੇ ਕਰਦਾ ਹੈ। ਉਨ੍ਹਾਂ ਕਿਹਾ ਕਿ ਇਸ ਦੀ ਨਿਰਪੱਖ ਤੌਰ 'ਤੇ ਜਾਂਚ ਕੀਤੀ ਜਾਣੀ ਜ਼ਰੂਰੀ ਹੈ, ਤਾਂ ਜੋ ਸੱਚਾਈ ਸਾਹਮਣੇ ਆ ਸਕੇ। ਉਨ੍ਹਾਂ ਕਿਹਾ ਕਿ ਸਮੇਂ-ਸਮੇਂ ਬੇਅਦਬੀ ਦੀਆਂ

ਘਟਨਾਵਾਂ ਦੇ ਮਾਮਲੇ ਸਾਹਮਣੇ ਆਉਣੇ ਬੇਹੱਦ ਚਿੰਤਾਜਨਕ ਹਨ ਅਤੇ ਪੁਲਿਸ ਪ੍ਰਸ਼ਾਸਨ ਨੂੰ ਚਾਹੀਦਾ ਹੈ ਕਿ ਅਜਿਹੇ ਫੜ੍ਹੇ ਗਏ ਵਿਅਕਤੀਆਂ ਤੋਂ ਸਖ਼ਤੀ ਨਾਲ ਪੁੱਛ-ਗਿੱਛ ਕਰੇ। ਭਿੰਡੀ ਔਲਖ ਪਿੰਡ ਵਿਚ ਫੜ੍ਹਿਆ ਗਿਆ ਵਿਅਕਤੀ ਖੁਦ ਇਕਬਾਲ ਕਰ ਰਿਹਾ ਹੈ ਕਿ ਉਸ ਨੂੰ ਇਕ ਲੱਖ ਰੁਪਏ ਬੇਅਦਬੀ ਦੇ ਬਦਲੇ ਵਿਚ ਮਿਲਣੇ ਸਨ। ਇਹ ਡੂੰਘੀ ਜਾਂਚ ਦਾ ਵਿਸ਼ਾ ਹੈ, ਜਿਸ ਵਿਚ ਅਣਗਹਿਲੀ ਨਹੀਂ ਕੀਤੀ ਜਾਣੀ ਚਾਹੀਦੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਜੇਕਰ ਇਹ ਗੱਲ ਸੱਚ ਹੈ ਤਾਂ ਉਹ ਲੋਕ ਸਾਹਮਣੇ ਆਉਣੇ ਚਾਹੀਦੇ ਹਨ, ਜਿਨ੍ਹਾਂ ਨੇ ਇਸ ਵਿਅਕਤੀ ਨੂੰ ਪੈਸੇ ਦੇਣ ਦੀ ਪੇਸ਼ਕਸ਼ ਕੀਤੀ ਸੀ। ਐਡਵੋਕੇਟ ਧਾਮੀ ਨੇ ਸੰਗਤ ਨੂੰ ਵੀ ਅਪੀਲ ਕੀਤੀ ਕਿ ਗੁਰਦੁਆਰਾ ਸਾਹਿਬਾਨ ਦੀ ਸੇਵਾ ਸੰਭਾਲ ਲਈ ਅਣਗਹਿਲੀ ਨਾ ਵਰਤੀ ਜਾਵੇ ਅਤੇ ਪਹਿਰੇਦਾਰੀ ਯਕੀਨੀ ਬਣਾਈ ਜਾਵੇ। ੨੪ ਜਨਵਰੀ

# ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਧਰਮ ਅਧਿਐਨ ਪੱਤਰ ਵਿਹਾਰ ਕੋਰਸ ਦੀ ਸਲਾਨਾ ਪ੍ਰੀਖਿਆ ਮੁਲਤਵੀ

ਅੰਮ੍ਰਿਤਸਰ- ਧਰਮ ਪ੍ਰਚਾਰ ਕਮੇਟੀ (ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ) ਵੱਲੋਂ ਕਰਵਾਏ ਜਾਂਦੇ ਦੋ ਸਾਲਾ ਸਿੱਖ ਧਰਮ ਅਧਿਐਨ ਪੱਤਰ-ਵਿਹਾਰ ਕੋਰਸ ਦੀ ਸਲਾਨਾ ਪ੍ਰੀਖਿਆ ਜੋ ੨੮ ਤੇ ੨੯ ਜਨਵਰੀ ੨੦੨੨ ਨੂੰ ਕਰਵਾਈ ਜਾਣੀ ਸੀ, ਨੂੰ ਮੁਲਤਵੀ ਕਰ ਦਿੱਤਾ ਗਿਆ ਹੈ। ਇਸ ਸਬੰਧੀ ਜਾਣਕਾਰੀ ਦਿੰਦਿਆਂ ਧਰਮ ਪ੍ਰਚਾਰ ਕਮੇਟੀ ਦੇ ਵਧੀਕ ਸਕੱਤਰ ਡਾ. ਪਰਮਜੀਤ ਸਿੰਘ ਸਰੋਆ ਨੇ ਦੱਸਿਆ ਕਿ ਧਰਮ ਪ੍ਰਚਾਰ ਕਮੇਟੀ ਵੱਲੋਂ ਹਰ ਸਾਲ ਸਿੱਖ ਧਰਮ ਅਧਿਐਨ ਪੱਤਰ-ਵਿਹਾਰ ਕੋਰਸ ਦੀ ਪ੍ਰੀਖਿਆ ਲਈ ਜਾਂਦੀ ਹੈ, ਜੋ ਇਸ ਵਾਰ ੨੮-੨੯ ਜਨਵਰੀ ਨੂੰ ਹੋਣੀ ਸੀ। ਪਰੰਤੂ ਕੋਰੋਨਾ ਮਹਾਂਮਾਰੀ ਕਾਰਨ ਸਰਕਾਰ ਵੱਲੋਂ ਜਾਰੀ ਦਿਸ਼ਾ-ਨਿਰਦੇਸ਼ਾਂ ਅਨੁਸਾਰ ਸਕੂਲ/ਕਾਲਜ ਬੰਦ ਕਰ ਦਿੱਤੇ ਗਏ ਹਨ। ਅਜਿਹੇ ਹਲਾਤਾਂ ਕਰਕੇ ਸਕੂਲਾਂ/ਕਾਲਜਾਂ ਵਿੱਚ ਸਿੱਖ ਧਰਮ ਅਧਿਐਨ ਪੱਤਰ ਵਿਹਾਰ ਕੋਰਸ ਦੀ ਪ੍ਰੀਖਿਆ ਕਰਵਾਉਣੀ ਅਸੰਭਵ ਹੈ। ਉਨ੍ਹਾਂ ਕਿਹਾ ਕਿ ਧਰਮ ਪ੍ਰਚਾਰ ਕਮੇਟੀ ਵੱਲੋਂ ਪੱਤਰ-ਵਿਹਾਰ ਕੋਰਸ ਦੀ ਪ੍ਰੀਖਿਆ ਫਿਲਹਾਲ ਮੁਲਤਵੀ ਕਰ ਦਿੱਤੀ ਗਈ ਹੈ ਅਤੇ ਜਦੋਂ ਸਕੂਲ/ਕਾਲਜ ਖੁੱਲਣ ਸਬੰਧੀ ਨਵੇਂ ਆਦੇਸ਼ ਆਉਣਗੇ ਤਾਂ ਪ੍ਰੀਖਿਆ ਦੀਆਂ ਅਗਲੀਆਂ ਤਾਰੀਕਾਂ ਸਬੰਧੀ ਸੂਚਿਤ ਕਰ ਦਿੱਤਾ ਜਾਵੇਗਾ। ੨੫ ਜਨਵਰੀ

# ਸ਼ਹੀਦ ਬਾਬਾ ਦੀਪ ਸਿੰਘ ਜੀ ਦੇ ਜਨਮ ਦਿਹਾੜੇ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਸ਼ਹੀਦ ਬਾਬਾ ਦੀਪ ਸਿੰਘ ਜੀ ਦੇ ਜਨਮ ਦਿਹਾੜੇ ਸਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਅੱਜ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਨਗਰ ਕੀਰਤਨ ਸਜਾਇਆ ਗਿਆ, ਜਿਸ ਦੀ ਆਰੰਭਤਾ ਅਰਦਾਸ ਨਾਲ ਹੋਈ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਜੀ ਨੇ ਪੰਜ ਪਿਆਰੇ ਸਾਹਿਬਾਨ, ਨਿਸ਼ਾਨਚੀ ਅਤੇ ਨਗਾਰਚੀ ਸਿੰਘਾਂ ਨੂੰ ਸਿਰੋਪਾਓ ਦੇ ਕੇ ਨਿਵਾਜਿਆ। ਆਰੰਭਤਾ ਸਮੇਂ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਜੀ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਸੁਨਿਹਰੀ ਪਾਲਕੀ ਸਾਹਿਬ ਵਿਚ ਸੁਸ਼ੋਭਿਤ ਕੀਤਾ ਅਤੇ ਨਗਰ ਕੀਰਤਨ ਦੌਰਾਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਤਾਬਿਆ ਬੈਠ ਚੌਰ ਸਾਹਿਬ ਦੀ ਸੇਵਾ ਨਿਭਾਈ। ਨਗਰ ਕੀਰਤਨ ਦੌਰਾਨ ਸ਼੍ਰੋਮਣੀ ਕਮੇਟੀ ਮੈਂਬਰ ਸਾਹਿਬਾਨ, ਵੱਖ-ਵੱਖ ਧਾਰਮਿਕ ਸਭਾ-ਸੁਸਾਇਟੀਆਂ ਦੇ ਨੁਮਾਇੰਦੇ ਵੀ ਵੱਡੀ ਗਿਣਤੀ ਵਿਚ ਮੌਜੂਦ ਸਨ।

ਨਗਰ ਕੀਰਤਨ ਵਿਚ ਜਿਥੇ ਗਤਕਾ ਤੇ ਬੈਂਡ ਪਾਰਟੀਆਂ ਨੇ ਭਰਵੀਂ ਸ਼ਮੂਲੀਅਤ ਕੀਤੀ, ਉਥੇ ਹੀ ਕਾਰਸੇਵਾ ਵਾਲੇ ਮਹਾਂਪੁਰਖਾਂ ਅਤੇ ਸੰਗਤਾਂ ਵੱਲੋਂ ਕਈ ਪ੍ਰਕਾਰ ਦੇ ਲੰਗਰ ਲਗਾਏ ਗਏ ਸਨ। ਬ੍ਰਹਮ ਬੂਟਾ ਮਾਰਕੀਟ, ਮਾਹਣਾ ਸਿੰਘ ਰੋਡ, ਜ਼ਲ੍ਹਿਆਂ ਵਾਲਾ ਬਾਗ, ਲੱਕੜ ਮੰਡੀ ਬਜ਼ਾਰ, ਸੁਲਤਾਨਵਿੰਡ ਗੇਟ, ਪਾਣੀ ਵਾਲੀ ਟੈਂਕੀ, ਸਵਰਨ ਹਾਊਸ, ਗੋਲਡਨ ਕਲਾਥ ਮਾਰਕੀਟ, ਸੁਲਤਾਨਵਿੰਡ ਰੋਡ, ਤੇਜ ਨਗਰ ਚੌਕ, ਬਜ਼ਾਰ ਸ਼ਹੀਦ ਊਧਮ ਸਿੰਘ ਨਗਰ, ਬਜ਼ਾਰ ਕੋਟ ਮਾਹਣਾ ਸਿੰਘ ਅਤੇ ਤਰਨ ਤਾਰਨ ਰੋਡ ਆਦਿ ਥਾਵਾਂ 'ਤੇ ਸੰਗਤ ਨੇ ਨਗਰ ਕੀਰਤਨ ਦਾ ਭਰਵਾਂ ਸਵਾਗਤ ਕਰਦਿਆਂ ਸਤਿਕਾਰ ਭੇਟ ਕੀਤਾ।

ਨਗਰ ਕੀਰਤਨ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਜੀ ਲੁਧਿਆਣਾ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਭਾਈ ਮਲਕੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਰਾਜਿੰਦਰ ਸਿੰਘ ਮਹਿਤਾ, ਸ. ਬਾਵਾ ਸਿੰਘ ਗੁਮਾਨਪੁਰਾ, ਭਾਈ ਅਜਾਇਬ ਸਿੰਘ ਅਭਿਆਸੀ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸ. ਸੁਖਦੇਵ ਸਿੰਘ ਭੂਰਾਕੋਹਨਾ, ਧਰਮ ਪ੍ਰਚਾਰ ਕਮੇਟੀ ਦੇ ਵਧੀਕ ਸਕੱਤਰ ਡਾ. ਪਰਮਜੀਤ ਸਿੰਘ ਸਰੋਆ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਗੁਰਮੀਤ ਸਿੰਘ ਬੁੱਟਰ, ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਪਲਵਿੰਦਰ ਸਿੰਘ, ਮੈਨੇਜਰ ਸ. ਸੁਖਰਾਜ ਸਿੰਘ, ਸ. ਬਘੇਲ ਸਿੰਘ, ਸ. ਨਰਿੰਦਰ ਸਿੰਘ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਸ. ਇਕਬਾਲ ਸਿੰਘ ਮੁਖੀ, ਸ. ਜਸਪਾਲ ਸਿੰਘ ਢੱਡੇ ਆਦਿ ਮੌਜੂਦ ਸਨ। ੨੬ ਜਨਵਰੀ

# ਸ਼੍ਰੋਮਣੀ ਕਮੇਟੀ ਵੱਲੋਂ ਅਮਰੀਕਾ ਦੀ ਸੰਸਥਾ ਦੇ ਸਹਿਯੋਗ ਨਾਲ ਚਾਰ ਕਾਲਜਾਂ 'ਚ ਚਲਾਏ ਜਾਣਗੇ ਨਵੇਂ ਕੋਰਸ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਬੋਜ਼ ਇਨੋਵੇਸ਼ਨ ਐਂਡ ਟੈਕਨੋਲਜ਼ੀ ਕੈਲੇਫੋਰਨੀਆ ਦੇ ਅਧਿਕਾਰੀਆਂ ਨਾਲ ਕੀਤੀ ਵਰਚੂਅਲ ਮੀਟਿੰਗ

## ਸਿੱਖਿਆ ਨੂੰ ਰੁਜ਼ਗਾਰ ਮੁੱਖੀ ਬਣਾਉਣ ਲਈ ਸ਼੍ਰੋਮਣੀ ਕਮੇਟੀ ਕਰ ਰਹੀ ਹੈ ਨਿਰੰਤਰ ਕਾਰਜ -ਐਡਵੋਕੇਟ ਧਾਮੀ

ਸੁਲਤਾਨਪੁਰ ਲੋਧੀ / ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਆਪਣੇ ਕਾਲਜਾਂ ਵਿਚ ਨਵੇਂ ਰੁਜ਼ਗਾਰ ਮੁੱਖੀ ਕੋਰਸ ਸ਼ੁਰੂ ਕਰਨ ਲਈ ਅਮਰੀਕੀ ਸੰਸਥਾ ਨਾਲ ਸਮਝੌਤਾ ਕੀਤਾ ਜਾ ਰਿਹਾ ਹੈ। ਇਸ ਦੇ ਮੁੱਢਲੇ ਦੌਰ ਵਿਚ ਅਜ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਬੋਜ ਇੰਨੋਵੇਸ਼ਨ ਐਂਡ ਟੈਕਨੋਲਜ਼ੀ ਕੈਲੇਫੋਰਨੀਆ ਦੇ ਅਧਿਕਾਰੀਆਂ ਨਾਲ ਇਕ ਵਰਚੂਅਲ ਮੀਟਿੰਗ ਕੀਤੀ ਗਈ। ਇਸ ਸਬੰਧੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਦਾ ਜਤਨ ਆਪਣੇ ਕਾਲਜਾਂ ਵਿਚ ਨਵੇਂ ਕੋਰਸ ਲਿਆ ਕੇ ਨੌਜਵਾਨੀ ਨੂੰ ਰੁਜ਼ਗਾਰ ਨਾਲ ਜੋੜਨਾ ਹੈ। ਉਨ੍ਹਾਂ ਦੱਸਿਆ ਕਿ ਇਸੇ ਤਹਿਤ ਅਜ ਬੋਜ਼ ਇੰਨੋਵੇਸ਼ਨ ਐਂਡ ਟੈਕਨੋਲਜ਼ੀ ਕੈਲੇਫੋਰਨੀਆ ਨਾਲ ਗਲਬਾਤ ਕੀਤੀ ਗਈ ਹੈ। ਉਨ੍ਹਾਂ ਦਸਿਆ ਕਿ ਨਵੇਂ ਕੋਰਸ ਬੋਜ਼ ਇਨੋਵੇਸ਼ਨ ਐਂਡ ਅਪਲਾਈਡ ਸੋਫਟਵੇਅਰ ਇੰਜੀਨੀਅਰਿੰਗ ਪ੍ਰੋਗਰਾਮ ਵਿਚ ਬੀ.ਐਸ.ਸੀ, ਬੀ.ਸੀ.ਏ. ਤੇ ਬੀਟੈਕ ਦੇ ਵਿਦਿਆਰਥੀ ਅਪਲਾਈ ਕਰ ਸਕਦੇ ਹਨ। ਇਸ ਲਈ ਪਹਿਲਾਂ ਰਜ਼ਿਸਟਰੇਸ਼ਨ ਹੋਵੇਗੀ ਅਤੇ ਫਿਰ ਟੈਸਟ ਲੈ ਕੇ ਦਾਖਲਾ

ਹੋਵੇਗਾ। ਪਹਿਲਾਂ ਤਿੰਨ ਮਹੀਨੇ ਦਾ ਕੋਰਸ ਹੋਵੇਗਾ। ਇਸ ਵਿਚੋਂ ਪਾਸ ਹੋਣ ਵਾਲਿਆਂ ਦਾ ਫਿਰ ਨੌਂ ਮਹੀਨੇ ਦਾ ਕੋਰਸ ਹੋਵੇਗਾ ਇਹ ਕੋਰਸ ਵਿਦਿਆਰਥੀਆਂ ਦੀ ਪੜ੍ਹਾਈ ਦੇ ਨਾਲ-ਨਾਲ ਚੱਲੇਗਾ। ਇਸ ਕੋਰਸ ਲਈ ੫੦੦ ਡਾਲਰ ਮਹੀਨਾ ਫੀਸ ਹੋਵੇਗੀ। ਉਨ੍ਹਾਂ ਦੱਸਿਆ ਕਿ ਇਸ ਲਈ ਚਾਰ ਕਾਲਜ਼ਾਂ ਦੀ ਚੋਣ ਕੀਤੀ ਗਈ ਹੈ, ਜਿਸ ਵਿਚ ਗੁਰੂ ਨਾਨਕ ਦੇਵ ਇੰਜੀਨੀਅਰਿੰਗ ਕਾਲਜ ਲੁਧਿਆਣਾ, ਮਾਤਾ ਗੁਜਰੀ ਕਾਲਜ ਫਤਿਹਗੜ੍ਹ ਸਾਹਿਬ, ਗੁਰੂ ਤੇਗ ਬਹਾਦਰ ਖਾਲਸਾ ਕਾਲਜ ਸ੍ਰੀ ਅਨੰਦਪੁਰ ਸਾਹਿਬ ਤੇ ਖਾਲਸਾ ਕਾਲਜ ਪਟਿਆਲਾ ਸ਼ਾਮਲ ਹਨ। ਇਸ ਦੇ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਵਰਲਡ ਯੂਨੀਵਰਸਿਟੀ ਫ਼ਤਿਹਗੜ੍ਹ ਸਾਹਿਬ ਦੇ ਵਿਦਿਆਰਥੀ ਵੀ ਦਾਖਲਾ ਲੈ ਸਕਦੇ ਹਨ। ਉਨ੍ਹਾਂ ਦਸਿਆ ਕਿ ਕੋਰਸ ਪੂਰਾ ਕਰਨ ਵਾਲੇ ਵਿਦਿਆਰਥੀਆਂ ਨੂੰ ਬੋਜ਼ ਇੰਨੋਵੇਸ਼ਨ ਐਂਡ ਟੈਕਨੋਲਜ਼ੀ ਵੱਲੋਂ ਰੁਜ਼ਗਾਰ ਦੇ ਮੌਕੇ ਮੁਹਈਆ ਕਰਵਾਏ ਜਾਣਗੇ ਜੋ ਦੇਸ਼ ਦੇ ਨਾਲ-ਨਾਲ ਵਿਦੇਸ਼ ਅੰਦਰ ਵੀ ਹੋਣਗੇ। ਵਰਚੂਅਲੀ ਮੀਟਿੰਗ ਵਿਚ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਾਲ ਸ਼੍ਰੋਮਣੀ ਕਮੇਟੀ ਮੈਂਬਰ ਸ. ਗੁਰਮੀਤ ਸਿੰਘ ਬੂਹ, ਸ੍ਰੀ ਈਸਥਰ ਵੋਜਸਿਕੀ, ਅਮਿਤ ਹੁੱਡਾ, ਸ੍ਰੀ ਸੁਮਨ ਚਕਰਬੋਰਤੀ, ਸ੍ਰੀ ਜੋਹਨੀ ਜੇ ਕੰਗ, ਸ੍ਰੀ ਗੌਤਮ, ਸ. ਹਰਨੇਕ ਸਿੰਘ ਲਾਲੀ, ਵਧੀਕ ਸਕੱਤਰ ਇੰਜ: ਸੁਖਮਿੰਦਰ ਸਿੰਘ, ਮੈਨੇਜਰ ਸ. ਗੁਰਪ੍ਰੀਤ ਸਿੰਘ ਰੋਡੇ ਹਾਜ਼ਰ ਸਨ।

੨੮ ਜਨਵਰੀ

# ਬਾਬਾ ਇਕਬਾਲ ਸਿੰਘ ਬੜੂ ਸਾਹਿਬ ਵਾਲਿਆਂ ਦੇ ਅਕਾਲ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

## ਜਥੇਦਾਰ ਗਿਆਨੀ ਰਘਬੀਰ ਸਿੰਘ ਤੇ ਹੋਰਾਂ ਨੇ ਵੀ ਪ੍ਰਗਟਾਈ ਸੰਵੇਦਨਾ

ਅੰਮ੍ਰਿਤਸਰ- ਸਿੱਖਿਆ ਦੇ ਖੇਤਰ ਵਿਚ ਮੋਹਰੀ ਭੂਮਿਕਾ ਨਿਭਾਅ ਰਹੀਆਂ ਅਕਾਲ ਅਕੈਡਮੀਆਂ ਦੇ ਸੰਸਥਾਪਕ ਬਾਬਾ ਇਕਬਾਲ ਸਿੰਘ ਜੀ ਬੜੂ ਸਾਹਿਬ ਵਾਲਿਆਂ ਦੇ ਅਕਾਲ ਚਲਾਣੇ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਵਿਛੜੀ ਆਤਮਾ ਨੂੰ ਸ਼ਰਧਾਜਲੀ ਭੇਟ ਕਰਦਿਆਂ ਕਿਹਾ ਕਿ ਬਾਬਾ ਇਕਬਾਲ ਸਿੰਘ ਜੀ ਕਰੜੀ ਘਾਲਣਾ ਦੁਆਰਾ ਸਿੱਖਿਆ ਦੇ ਪਾਸਾਰ ਲਈ ਮਾਰਗ ਦਰਸ਼ਨ ਬਣੇ ਅਤੇ ਉਨ੍ਹਾਂ ਨੇ ਅਕਾਲ ਅਕੈਡਮੀਆਂ ਦੀ ਲੜੀ ਚਲਾ ਕੇ ਪੱਛੜੇ ਇਲਾਕਿਆਂ ਤੱਕ ਵਿਦਿਆ ਦਾ ਚਾਨਣ ਵੰਡਣ ਲਈ ਪਹੁੰਚ ਕੀਤੀ। ਉਨ੍ਹਾਂ ਕਿਹਾ ਕਿ ਬਾਬਾ ਇਕਬਾਲ ਸਿੰਘ ਵੱਲੋਂ ਚਲਾਈਆਂ ਅਕੈਡਮੀਆਂ ਵਿਚ ਸਿੱਖਿਆ ਲੈ ਰਹੇ ਵਿਦਿਆਰਥੀਆਂ ਨੂੰ ਸਿੱਖੀ ਬਾਰੇ ਪਹਿਲ ਦੇ ਅਧਾਰ 'ਤੇ ਜਾਣਕਾਰੀ ਦਿੱਤੀ ਜਾਂਦੀ ਹੈ, ਜੋ ਉਨ੍ਹਾਂ ਦੀ ਪੰਥਕ ਭਾਵਨਾ ਨੂੰ ਪ੍ਰਗਟ ਕਰਦੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਬਾਬਾ ਇਕਬਾਲ ਸਿੰਘ ਜੀ ਦੇ ਅਕਾਲ ਚਲਾਣੇ ਨਾਲ ਸਿੱਖ ਪੰਥ ਇਕ ਪ੍ਰਬੁੱਧ ਰੂਹ ਤੋਂ ਵਾਂਝਾ ਹੋ ਗਿਆ ਹੈ।

ਇਸੇ ਦੌਰਾਨ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਬਾਬਾ ਇਕਬਾਲ ਸਿੰਘ ਬੜੂ ਸਾਹਿਬ ਵਾਲਿਆਂ ਦੀਆਂ ਲਾਸਾਨੀ ਸੇਵਾਵਾਂ ਨੂੰ ਯਾਦ ਕਰਦਿਆਂ ਕਿਹਾ ਕਿ ਉਹ ਇਕ ਸਿਰੜੀ ਸ਼ਖ਼ਸੀਅਤ ਸਨ, ਜਿਨ੍ਹਾਂ ਨੇ ਸਮਾਜ ਦੀ ਬਿਹਤਰੀ ਲਈ ਕਾਰਜ ਕੀਤੇ। ਅਜਿਹੀ ਸ਼ਖ਼ਸੀਅਤ ਦਾ ਸੰਸਾਰ ਤੋਂ ਤੁਰ ਜਾਣਾ ਇਕ ਵੱਡਾ ਪੰਥਕ ਘਾਟਾ ਹੈ। ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸ. ਸੁਖਦੇਵ ਸਿੰਘ ਭੂਰਾਕੋਹਨਾ, ਡਾ. ਪਰਮਜੀਤ ਸਿੰਘ ਸਰੋਆ ਅਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ ਨੇ ਵੀ ਬਾਬਾ ਇਕਬਾਲ

ਸਿੰਘ ਦੇ ਅਕਾਲ ਚਲਾਣੇ 'ਤੇ ਅਫ਼ਸੋਸ ਪ੍ਰਗਟ ਕੀਤਾ ਹੈ। ੨੯ ਜਨਵਰੀ

# ਸ਼੍ਰੋਮਣੀ ਕਮੇਟੀ ਦੇ ਸਾਬਕਾ ਮੈਂਬਰ ਪ੍ਰਿੰਸੀਪਲ ਭਗਵੰਤ ਸਿੰਘ ਦੇ ਅਕਾਲ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਮੈਂਬਰ ਪ੍ਰਿੰਸੀਪਲ ਭਗਵੰਤ ਸਿੰਘ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਇਜ਼ਹਾਰ ਕੀਤਾ ਹੈ। ਪ੍ਰਿੰਸੀਪਲ ਭਗਵੰਤ ਸਿੰਘ ਸ਼੍ਰੋਮਣੀ ਕਮੇਟੀ ਦੇ ਮੈਂਬਰ ਅਤੇ ਗੁਰਦੁਆਰਾ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਪਾਤਸ਼ਾਹੀ ਛੇਵੀਂ ਗੁਰੂਸਰ ਸੁਧਾਰ ਦੇ ਪ੍ਰਧਾਨ ਵੀ ਰਹੇ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪ੍ਰਿੰਸੀਪਲ ਭਗਵੰਤ ਸਿੰਘ ਦੇ ਚਲਾਣੇ ਨੂੰ ਵੱਡਾ ਪੰਥਕ ਘਾਟਾ ਕਰਾਰ ਦਿੱਤਾ ਹੈ। ਉਨ੍ਹਾਂ ਕਿਹਾ ਕਿ ਪ੍ਰਿੰਸੀਪਲ ਭਗਵੰਤ ਸਿੰਘ ਨੇ ਸ਼੍ਰੋਮਣੀ ਕਮੇਟੀ ਮੈਂਬਰ ਰਹਿੰਦਿਆਂ ਜਿਥੇ ਧਰਮ ਪ੍ਰਚਾਰ ਸੇਵਾਵਾਂ ਨਿਭਾਈਆਂ, ਉਥੇ ਹੀ ਗੁਰਦੁਆਰਾ ਪ੍ਰਬੰਧਾਂ ਦੀ ਬੇਹਤਰੀ ਲਈ ਵੀ ਕਾਰਜ ਕੀਤੇ। ਉਨ੍ਹਾਂ ਪ੍ਰਿੰਸੀਪਲ ਭਗਵੰਤ ਸਿੰਘ ਦੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕਰਦਿਆਂ ਵਿਛੜੀ ਰੂਹ ਨੂੰ ਸ਼ਰਧਾਂਜਲੀ ਭੇਟ ਕੀਤੀ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਜਨਰਲ ਸਕੱਤਰ ਸ. ਕਰਨੈਲ ਸਿੰਘ ਪੰਜੋਲੀ ਨੇ ਵੀ ਸ਼੍ਰੋਮਣੀ ਕਮੇਟੀ ਦੇ ਸਾਬਕਾ ਮੈਂਬਰ ਪ੍ਰਿੰਸੀਪਲ ਭਗਵੰਤ ਸਿੰਘ ਦੇ ਅਕਾਲ ਚਲਾਣੇ 'ਤੇ ਅਫ਼ਸੋਸ ਪ੍ਰਗਟ ਕਰਦਿਆਂ ਪਰਿਵਾਰ ਨਾਲ ਹਮਦਰਦੀ ਪ੍ਰਗਟ ਕੀਤੀ। ੨੭ ਜਨਵਰੀ

# ਦਿੱਲੀ 'ਚ ਨੌਜੁਆਨ ਲੜਕੀ 'ਤੇ ਅਣਮਨੁੱਖੀ ਤਸ਼ੱਦਦ ਸਮਾਜ ਦੇ ਮੱਥੇ 'ਤੇ ਕਲੰਕ- ਐਡਵੋਕੇਟ ਧਾਮੀ

## ਕਿਹਾ, ਮਾਮਲੇ 'ਚ ਸ਼ਾਮਲ ਹਰ ਵਿਅਕਤੀ ਨੂੰ ਮਿਲੇ ਮਿਸਾਲੀ ਸਜ਼ਾ

ਅੰਮ੍ਰਿਤਸਰ- ਦਿੱਲੀ 'ਚ ਨੌਜੁਆਨ ਲੜਕੀ ਨਾਲ ਕੀਤਾ ਗਿਆ ਅਣ-ਮਨੁੱਖੀ ਤਸ਼ੱਦਦ ਜ਼ੁਲਮ ਦੀ ਸਿਖ਼ਰ ਹੈ, ਜਿਸ ਦੇ ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਮਿਲਣੀਆਂ ਚਾਹੀਦੀਆਂ ਹਨ। ਇਹ ਪ੍ਰਗਟਾਵਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੀਤਾ ਹੈ। ਉਨ੍ਹਾਂ ਕਿਹਾ ਕਿ ਇਸ ਤਰ੍ਹਾਂ ਕਿਸੇ ਮਨੁੱਖ ਨੂੰ ਜਲੀਲ ਕਰਨਾ ਮਾਨਵੀ ਕਦਰਾਂ-ਕੀਮਤਾਂ ਦੇ ਬਿਲਕੁਲ ਵਿਰੁੱਧ ਹੈ, ਜਿਸ ਦੀ ਸ਼੍ਰੋਮਣੀ ਕਮੇਟੀ ਸਖ਼ਤ ਸ਼ਬਦਾਂ ਵਿਚ ਨਿੰਦਾ ਕਰਦੀ ਹੈ। ਐਡਵੋਕੇਟ ਧਾਮੀ ਨੇ ਦਿੱਲੀ ਵਿਚ ਵਾਪਰੀ ਇਸ ਮੰਦਭਾਗੀ ਘਟਨਾ ਦੇ ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਦੇਣ ਦੀ ਮੰਗ ਕਰਦਿਆਂ ਕਿਹਾ ਕਿ ਇਸ ਤੋਂ ਸ਼ਰਮਨਾਕ ਹੋਰ ਕੀ ਹੋ ਸਕਦਾ ਹੈ ਕਿ ਇਕ ਬੇਵੱਸ ਅਤੇ ਇਕੱਲੀ ਲੜਕੀ 'ਤੇ ਸਮੂਹਕ ਰੂਪ ਵਿਚ ਜ਼ੁਲਮ ਕੀਤਾ ਗਿਆ ਅਤੇ ਹੋਰ ਵੀ ਅਫ਼ਸੋਸਨਾਕ ਹੈ ਕਿ ਇਸ ਵਿਚ ਔਰਤਾਂ ਵੀ ਸ਼ਾਮਲ ਹਨ। ਉਨ੍ਹਾਂ ਕਿਹਾ ਕਿ ਕੇਸ ਕੱਟਣ ਅਤੇ ਮੂੰਹ ਕਾਲਾ ਕਰਨ ਦੀ ਜੋ ਮਨੁੱਖਤਾ ਤੋਂ ਗਿਰੀ ਹੋਈ ਹਰਕਤ ਦੋਸ਼ੀਆਂ ਨੇ ਕੀਤੀ ਹੈ, ਇਹ ਸਮਾਜ ਦੇ ਮੂੰਹ 'ਤੇ ਕਲੰਕ ਤੋਂ ਘੱਟ ਨਹੀਂ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦਿੱਲੀ ਅਤੇ ਕੇਂਦਰ ਸਰਕਾਰ ਤੋਂ ਮੰਗ ਕੀਤੀ ਕਿ ਦੋਸ਼ੀ ਕਿਸੇ ਵੀ ਹਾਲਤ ਵਿਚ ਬਖ਼ਸ਼ੇ ਨਹੀਂ ਜਾਣੇ ਚਾਹੀਦੇ ਅਤੇ ਇਕ-ਇਕ ਦੋਸ਼ੀ ਦੀ ਪਛਾਣ ਕਰਕੇ ਹਰ ਇਕ ਨੂੰ ਉਦਾਹਰਣ ਪੇਸ਼ ਕਰਦੀ ਕਰੜੀ ਸਜ਼ਾ ਦਿੱਤੀ ਜਾਵੇ। ਜੇਕਰ ਦੋਸ਼ੀਆਂ ਨੂੰ ਸਜ਼ਾਵਾਂ ਨਾ ਮਿਲੀਆਂ ਤਾਂ ਅਜਿਹੇ ਲੋਕਾਂ ਦੇ ਹੌਂਸਲੇ ਹੋਰ ਵਧਣਗੇ, ਜੋ ਸਮਾਜ

ਲਈ ਘਾਤਕ ਹਨ। ਐਡਵੋਕੇਟ ਧਾਮੀ ਨੇ ਆਖਿਆ ਕਿ ਇਸ ਮਾਮਲੇ ਦੀ ਸਰਕਾਰਾਂ ਵੱਲੋਂ ਹਰ ਪਹਿਲੂ 'ਤੇ ਡੂੰਘਾਈ ਨਾਲ ਜਾਂਚ ਕਰਵਾਈ ਜਾਵੇ ਅਤੇ ਸ਼੍ਰੋਮਣੀ ਕਮੇਟੀ ਵੱਲੋਂ ਵੀ ਇਸ ਮਾਮਲੇ ਦੀ ਪੜਤਾਲ ਲਈ ਦਿੱਲੀ ਸਿੱਖ ਮਿਸ਼ਨ ਦੇ ਅਧਿਕਾਰੀਆਂ ਦੀ ਡਿਊਟੀ ਲਗਾਈ ਗਈ ਹੈ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਅਧਿਕਾਰੀ ਜੋ ਵੀ ਰਿਪੋਰਟ ਦੇਣਗੇ ਉਸ ਅਨੁਸਾਰ ਅਗਲੀ ਕਾਰਵਾਈ ਕਰਾਂਗੇ।

੩੧ ਜਨਵਰੀ

# ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾ ਹੋਏ ਸੇਵਾ ਮੁਕਤ

## ਸ਼੍ਰੋਮਣੀ ਕਮੇਟੀ, ਸਿੱਖ ਸੰਪ੍ਰਦਾਵਾਂ, ਕਾਰ ਸੇਵਾ ਵਾਲੇ ਮਹਾਂਪੁਰਸ਼ਾਂ ਤੇ ਸਿੱਖ ਆਗੂਆਂ ਵੱਲੋਂ ਕੀਤਾ ਗਿਆ ਸਨਮਾਨਿਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸਕੱਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾ ੩੫ ਸਾਲ ਦੀ ਸੇਵਾ ਮਗਰੋਂ ਅੱਜ ਸੇਵਾਮੁਕਤ ਹੋ ਗਏ ਹਨ। ਉਹ ੧੯੮੭ ਵਿਚ ਸਿੱਖ ਸੰਸਥਾ ਅੰਦਰ ਕਲਰਕ ਵਜੋਂ ਭਰਤੀ ਹੋਏ ਸਨ ਅਤੇ ਆਪਣੇ ਕਾਰਜਕਾਲ ਦੌਰਾਨ ਉਨ੍ਹਾਂ ਵੱਖ-ਵੱਖ ਅਹੁਦਿਆਂ 'ਤੇ ਕਾਰਜ ਕੀਤਾ। ਸ. ਭੂਰਾਕੋਹਨਾ ਦੇ ਸੇਵਾਮੁਕਤ ਹੋਣ 'ਤੇ ਅੱਜ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸਨਮਾਨ ਸਮਾਗਮ ਕੀਤਾ ਗਿਆ, ਜਿਸ ਵਿਚ ਸਿੱਖ ਪੰਥ ਦੀਆਂ ਅਹਿਮ ਸ਼ਖ਼ਸੀਅਤਾਂ ਨੇ ਸ਼ਿਰਕਤ ਕੀਤੀ। ਇਸ ਦੌਰਾਨ ਸ. ਸੁਖਦੇਵ ਸਿੰਘ ਭੂਰਾਕੋਹਨਾ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸ. ਸਤਬੀਰ ਸਿੰਘ ਧਾਮੀ, ਬਾਬਾ ਕਸ਼ਮੀਰ ਸਿੰਘ ਭੂਰੀਵਾਲੇ, ਦਲ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਬਾਬਾ ਗੱਜਣ ਸਿੰਘ ਤਰਨਾ ਦਲ ਸਮੇਤ ਸ਼੍ਰੋਮਣੀ ਕਮੇਟੀ ਦੇ ਅਧਿਕਾਰੀਆਂ ਅਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਵੱਲੋਂ ਸਨਮਾਨਿਤ ਕੀਤਾ ਗਿਆ।

ਸਨਮਾਨ ਸਮਾਰੋਹ ਸਮੇਂ ਸੰਬੋਧਨ ਕਰਦਿਆਂ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਸ. ਸੁਖਦੇਵ ਸਿੰਘ ਭੂਰਾਕੋਹਨਾ ਦੀ ਪ੍ਰਬੰਧਕੀ ਕੁਸ਼ਲਤਾ ਦੀ ਸ਼ਲਾਘਾ ਕੀਤੀ ਅਤੇ ਨਵੇਂ ਕਰਮਚਾਰੀਆਂ ਨੂੰ ਉਨ੍ਹਾਂ ਤੋਂ ਪ੍ਰੇਰਣਾ ਲੈਣ ਲਈ ਕਿਹਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਬਾਬਾ ਅਵਤਾਰ ਸਿੰਘ ਸੁਰਸਿੰਘ, ਗੁਰੂ ਨਾਨਕ ਦੇਵ ਯੂਨੀਵਰਸਿਟੀ ਦੇ ਵੀਸੀ ਸ. ਜਸਪਾਲ ਸਿੰਘ ਸੰਧੂ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਰਾਜਿੰਦਰ ਸਿੰਘ ਮਹਿਤਾ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ਼੍ਰੋਮਣੀ ਕਮੇਟੀ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਓਐਸਡੀ ਸ. ਸਤਬੀਰ ਸਿੰਘ ਧਾਮੀ, ਡਾ. ਪਰਮਵੀਰ ਸਿੰਘ ਪੰਜਾਬੀ ਯੂਨੀਵਰਸਿਟੀ ਪਟਿਆਲਾ, ਬੀਬੀ ਤੇਜਿੰਦਰ ਕੌਰ ਧਾਲੀਵਾਲ ਡਾਇਰੈਕਟਰ ਸਿੱਖਿਆ ਸ਼੍ਰੋਮਣੀ ਕਮੇਟੀ, ਸਿੱਖ ਵਿਦਵਾਨ ਡਾ. ਇੰਦਰਜੀਤ ਸਿੰਘ ਗੋਗੋਆਣੀ, ਸ. ਪ੍ਰਤਾਪ ਸਿੰਘ ਸਟੱਡੀ ਸਰਕਲ, ਸ. ਲਖਵਿੰਦਰਪਾਲ ਸਿੰਘ ਜੱਜ ਨੇ ਸੰਬੋਧਨ ਕਰਦਿਆਂ ਸ. ਸੁਖਦੇਵ ਸਿੰਘ ਭੂਰਾਕੋਹਨਾ ਵੱਲੋਂ ਨਿਭਾਈਆਂ ਸੇਵਾਵਾਂ ਨੂੰ ਯਾਦ ਕੀਤਾ। ਬੁਲਾਰਿਆਂ ਨੇ ਕਿਹਾ ਕਿ ਸ. ਸੁਖਦੇਵ ਸਿੰਘ ਭੂਰਾਕੋਹਨਾ ਸਿੱਖ ਸੰਸਥਾ ਨੂੰ ਸਮਰਪਤ ਸ਼ਖ਼ਸੀਅਤ ਹਨ, ਜੋ ਆਪਣੇ ਸੇਵਾਕਾਲ ਦੌਰਾਨ ਸੰਸਥਾ ਦੀ ਬਿਹਤਰੀ ਲਈ ਯਤਨਸ਼ੀਲ ਰਹੇ। ਇਸ ਮੌਕੇ ਸ. ਸੁਖਦੇਵ ਸਿੰਘ ਭੂਰਾਕੋਹਨਾ ਨੇ ਆਈਆਂ ਹੋਈਆਂ ਪ੍ਰਮੁੱਖ ਸ਼ਖ਼ਸੀਅਤਾਂ ਦਾ ਧੰਨਵਾਦ ਕੀਤਾ।

ਇਸ ਤੋਂ ਪਹਿਲਾਂ ਸਕੱਤਰੇਤ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸ. ਸੁਖਦੇਵ ਸਿੰਘ ਭੂਰਾ ਕੋਹਨਾ ਦਾ ਸਨਮਾਨ ਕਰਦਿਆਂ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਨੇ ਵੀ ਸ. ਭੂਰਾ ਕੋਹਨਾ ਦੀਆਂ ਸੇਵਾਵਾਂ ਦੀ ਸ਼ਲਾਘਾ ਕੀਤੀ ਅਤੇ ਉਨ੍ਹਾਂ ਦੇ ਚੰਗੇ ਭਵਿੱਖ ਦੀ ਵੀ ਕਾਮਨਾ ਕੀਤੀ। ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਆਖਿਆ ਕਿ ਗੁਰੂ ਘਰ ਦੀ ਸੇਵਾ ਚੰਗੇ ਭਾਗਾਂ ਨਾਲ ਮਿਲਦੀ ਹੈ ਕਿਉਂਕਿ ਇਹ ਪਰਿਵਾਰਕ ਨਿਰਬਾਹ ਲਈ ਸਾਧਨ ਬਣਨ ਦੇ ਨਾਲ-ਨਾਲ ਸੇਵਾ ਕਮਾਉਣ ਦਾ ਮੌਕਾ ਵੀ ਦਿੰਦੀ ਹੈ। ਉਨ੍ਹਾਂ ਸ. ਭੂਰਾਕੋਹਨਾ ਦੀ ਸ਼ਖ਼ਸੀਅਤ ਸਬੰਧੀ ਗੱਲ ਕਰਦਿਆਂ ਆਖਿਆ ਕਿ ਇਹ ਸਵੈ-ਭਰੋਸੇ, ਸਵੈ-ਵਿਸ਼ਵਾਸ ਵਾਲੇ ਵਿਅਕਤੀ ਹਨ ਅਤੇ ਇਨ੍ਹਾਂ ਨੇ ਆਪਣੇ ਸੇਵਾਕਾਲ ਦੌਰਾਨ ਜ਼ਿਕਰਯੋਗ ਸੇਵਾਵਾਂ ਦਿੱਤੀਆਂ ਹਨ। ਉਨ੍ਹਾਂ ਕਿਹਾ ਕਿ ਗੁਰਦੁਆਰਾ ਸਰਵਿਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਨਿਯਮਾਂ ਅਨੁਸਾਰ ਹਰ ਵਿਅਕਤੀ ਸੇਵਾਮੁਕਤ ਹੁੰਦਾ ਹੈ, ਪਰ ਨਿੱਜੀ ਤੌਰ 'ਤੇ ਸਿੱਖ ਕਦੇ ਵੀ ਗੁਰੂ ਘਰ ਦੀ ਸੇਵਾ ਤੋਂ ਮੁਕਤ ਨਹੀਂ ਹੁੰਦਾ।

ਸਨਮਾਨ ਸਮਾਰੋਹ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਬਾਬਾ ਸੇਵਾ ਸਿੰਘ ਕਾਰ ਸੇਵਾ ਖਡੂਰ ਸਾਹਿਬ ਵੱਲੋਂ ਬਾਬਾ ਗੁਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਬਲਦੇਵ ਸਿੰਘ ਚੂੰਘਾ, ਭਾਈ ਅਜਾਇਬ ਸਿੰਘ ਅਭਿਆਸੀ, ਬਾਬਾ ਸੁਖਵਿੰਦਰ ਸਿੰਘ ਅਗਵਾਨ, ਬੀਬੀ ਸਤਵੰਤ ਕੌਰ ਡਾਇਰੈਕਟਰ ਸਿੱਖਿਆ, ਸ. ਹਰਜੀਤ ਸਿੰਘ ਖਾਲਸਾ ਜੱਜ, ਐਡਵੋਕੇਟ ਮਨਜੀਤ ਸਿੰਘ ਛੀਨਾ, ਡਾ. ਏ ਪੀ ਸਿੰਘ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਡਾ. ਪਰਮਜੀਤ ਸਿੰਘ ਸਰੋਆ, ਸ. ਸੁਖਮਿੰਦਰ ਸਿੰਘ, ਸਾਬਕਾ ਸਕੱਤਰ ਸ. ਹਰਭਜਨ ਸਿੰਘ ਮਨਾਵਾਂ, ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸਕੱਤਰ ਸਿੰਘ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਮੀਤ ਸਿੰਘ ਬੁੱਟਰ, ਸ. ਸੁਲੱਖਣ ਸਿੰਘ ਭੰਗਾਲੀ, ਸ. ਨਿਰਵੈਲ ਸਿੰਘ, ਸ. ਸੁਖਬੀਰ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਆਲ ਇੰਡੀਆ ਸਿੱਖ ਸਟੂਡੈਂਟਸ ਫੈਡਰੇਸ਼ਨ ਦੇ ਪ੍ਰਧਾਨ ਸ. ਕੰਵਰਚੜ੍ਹਤ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਬਾਬਾ ਸੁਖਵਿੰਦਰ ਸਿੰਘ ਭੂਰੀਵਾਲੇ, ਬਾਬਾ ਮੇਜਰ ਸਿੰਘ ਵਾਂ, ਬਾਬਾ ਸਤਨਾਮ ਸਿੰਘ ਖਾਪੜਖੇੜੀ, ਸ. ਤਲਵਿੰਦਰ ਸਿੰਘ ਬੁੱਟਰ, ਬਾਬਾ ਸੁੱਖਾ ਸਿੰਘ ਖਿਆਲੇ ਵਾਲੇ, ਡਾ. ਜਸਬੀਰ ਸਿੰਘ ਸਾਬਰ, ਡਾ. ਜੋਗੇਸ਼ਵਰ ਸਿੰਘ, ਡਾ. ਰਾਜਵਿੰਦਰ ਸਿੰਘ ਜੋਗਾ, ਹੈੱਡ ਗ੍ਰੰਥੀ ਭਾਈ ਨਿਸ਼ਾਨ ਸਿੰਘ, ਸ. ਪ੍ਰਿਥੀਪਾਲ ਸਿੰਘ, ਸ. ਗੁਰਮੀਤ ਸਿੰਘ, ਸ. ਬਲਜੀਤ ਸਿੰਘ ਤੋਂ ਇਲਾਵਾ ਸ. ਭੂਰਾਕੋਹਨਾ ਦੇ ਪਰਿਵਾਰਕ ਮੈਂਬਰਾਂ ਵਿੱਚੋਂ ਬੀਬੀ ਸੁਖਵਿੰਦਰ ਕੌਰ ਪਤਨੀ, ਬੀਬੀ ਸੰਦੀਪ ਕੌਰ ਬੇਟੀ, ਸ. ਨਵਜੋਤ ਸਿੰਘ ਦਾਮਾਦ, ਸ. ਗੁਰਚਰਨ ਸਿੰਘ ਭਰਾ ਅਤੇ ਹੋਰ ਰਿਸ਼ਤੇਦਾਰ ਮੌਜੂਦ ਸਨ। ੩੧ ਜਨਵਰੀ ■

ੴ ਸ੍ਰੀ ਵਾਹਿਗੁਰੂ ਜੀ ਕੀ ਫ਼ਤਹ॥

ਹਿਸਾਬ-ਕਿਤਾਬ

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।
## ਚਿੱਠਾ ਆਮਦਨ/ਖ਼ਰਚ ਧਰਮ ਪ੍ਰਚਾਰ ਕਮੇਟੀ, ਮਹੀਨਾ ਨਵੰਬਰ ੨੦੨੧

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| ੧ | ਧਾਰਮਿਕ ਫੰਡ ੮੫ | ੩੭ | 0.00 | ੬੦੭੩੦੧੩੮.00 |
| ੨ | ਧਾਰਮਿਕ ਫੰਡ ੮੭ | ੯੧ | 0.00 | ੧੩੨੬੬੨੩.00 |
| ੩ | ਪ੍ਰਚਾਰ ਸਹਾਇਤਾ | ੧੧੬ | 0.00 | ੨੧੨੩੨੫.00 |
| ੪ | ਸੂਦ ਬੈਂਕਾਂ | ੧੫੦ | 0.00 | ੧੫੩੩੪.੧੫ |
| ੫ | ਧਾਰਮਿਕ ਪ੍ਰੀਖਿਆ ਵਜ਼ੀਫੇ | ੧੯੧ | ੯੯੫੧੨੦.00 | ੮੬੭੬੫.00 |
| ੬ | ਪੱਤਰ ਵਿਹਾਰ ਕੋਰਸ ਤੇ ਖੋਜ ਕੇਂਦਰ | ੨੦੪ | ੩੪੦੬੮੪.00 | ੫੪੨੦੦.00 |
| ੭ | ਗੁਰਮਤਿ ਪ੍ਰਕਾਸ਼ (ਪੰਜਾਬੀ ਮਾਸਿਕ ਪੱਤਰ) | ੨੩੫ | ੨੧੭੩੧੮੬.00 | ੫੦੪੦੦.00 |
| ੮ | ਗੁਰਮਤਿ ਗਿਆਨ ਹਿੰਦੀ | ੨੬੫ | ੨੯੮੪੬੪.00 | ੩੪੫੦.00 |
| ੯ | ਧਰਮ ਤੇ ਅੰਮ੍ਰਿਤ ਪ੍ਰਚਾਰ | ੨੮੧ | ੧੩੨੧੭੬੯.00 | 0.00 |
| ੧੦ | ਕਿਰਾ: ਦੁਕਾਨਾਂ ਤੇ ਫਲੈਟਸ, ਯੂ.ਪੀ. ਸਿੱਖ ਮਿਸ਼ਨ | ੩੧੫ | 0.00 | ੪੫੯੧੦.00 |
| ੧੧ | ਲਿਟਰੇਚਰ ਭੇਟਾ ਰਹਿਤ ਡਾਇਰੀਆਂ, ਕੈਲੰਡਰ, ਸੇਵਾਫਲ ਖਰੜੇ ਆਦਿ (ਛਪਾਈ ਤੇ ਖ਼੍ਰੀਦ) | ੩੨੨ | ੧੦੫੪੨੮੨.00 | 0.00 |
| ੧੨ | ਉੱਚ-ਹਸਤੀਆਂ, ਪੰਥਕ-ਵਿਦਵਾਨਾਂ ਅਤੇ ਵੱਖ-ਵੱਖ ਖੇਤਰਾਂ ਵਿੱਚ ਨਾਮ ਰੌਸ਼ਨ ਕਰਨ ਵਾਲੇ ਸਿੱਖ ਵਿਦਿਆਰਥੀਆਂ ਨੂੰ ਸਨਮਾਨ | ੩੩੫ | ੫੦੦੦੦.00 | 0.00 |
| ੧੩ | ਤਨਖਾਹ ਸਟਾਫ ਦਫਤਰ | ੩੫੦ | ੪੩੭੮੦੨੪.00 | 0.00 |
| ੧੪ | ਤਨਖਾਹ ਸਟਾਫ ਲਿਟਰੇਚਰ ਅਤੇ ਕਮਿਸ਼ਨ ਆਦਿ | ੩੫੮ | ੭੦੪੭੭੭.00 | 0.00 |
| ੧੫ | ਤਨਖਾਹ ਤੇ ਸਫਰ ਖਰਚ ਅਲਾਉਂਸ ਡਰਾਈਵਰਜ਼ | ੩੬੭ | ੮੧੩੬੫੩.00 | 0.00 |
| ੧੬ | ਤਨਖਾਹ ਧਾਰਮਿਕ ਟੀਚਰ | ੩੭੮ | ੧੨੫੮੫੨੫.00 | ੧੦੦੦.00 |
| ੧੭ | ਡਾਕ ਤੇ ਤਾਰ ਖਰਚ | ੩੮੪ | ੮੩੧੭.00 | 0.00 |
| ੧੮ | ਕਮਿਸ਼ਨ ਬੈਂਕਾਂ | ੩੯੧ | ੧੬੧੦.੧੦ | 0.00 |
| ੧੯ | ਫਿਲਮਾਂ ਰਾਹੀਂ ਪ੍ਰਚਾਰ (ਤਨਖਾਹ ਫਿਲਮ ਉਪਰੇ:, ਮੁੰਰ: ਤੇ ਸ:ਖ: ਆਦਿ) | ੪੦੦ | ੨੭੮੯੯੮.00 | 0.00 |
| ੨੦ | ਖਰਚ ਗੱਡੀਆਂ (ਤੇਲ ਤੇ ਮੁਰੰਮਤਾਂ) | ੪੩੧ | ੨੯੪੪੪੯.00 | ੪੦੦.00 |
| ੨੧ | ਟੈਲੀਫੋਨ | ੪੬੩ | ੬੯੯੯.00 | 0.00 |
| ੨੨ | ਮੁਰੰਮਤ ਸਮਾਨ ਦਫਤਰ | ੪੭੨ | ੧੨੫੦.00 | 0.00 |
| ੨੩ | ਮੁਰੰਮਤ ਕੰਪਿਊਟਰ ਅਤੇ ਪ੍ਰਿੰਟਰ ਆਦਿ | ੪੮੦ | ੬੩੦.00 | 0.00 |
| ੨੪ | ਐਂਟਰਟੇਨਮੈਂਟ (ਆਉ ਭਗਤ) | ੫੦੨ | ੧੧੧੩੮.00 | 0.00 |
| ੨੫ | ਸਫਰ ਖਰਚ ਮੁਲਾਜ਼ਮਾਂ | ੫੨੨ | ੨੩੭੬੦.00 | 0.00 |
| ੨੬ | ਫੁਟਕਲ ਦਫਤਰ ਤੇ ਰੌਸ਼ਨੀ | ੫੪੦ | ੫੦੮੯.00 | 0.00 |
| ੨੭ | ਬੀਮਾ ਗੱਡੀਆਂ ਤੇ ਕੈਸ਼ | ੫੫੧ | ੬੬੫੭੧.00 | 0.00 |

| | | | | |
|---|---|---|---|---|
| ੨੮ | ਬੀਮਾ ਮੈਂਬਰ ਸਾਹਿਬਾਨ ਤੇ ਮੁਲਾਜ਼ਮਾਂ | ੫੫੭ | ੮੨੦੫੩੬੦.੦੦ | ੦.੦੦ |
| ੨੯ | ਬੀਮਾ ਪੇਸ਼ਗੀ ਮੁਲਾਜ਼ਮਾਂ ਐਕਸੀਡੈਂਟਲ | ੫੫੯ | ੭੨੩੨੨੨.੦੦ | ੩੬੪੮.੦੦ |
| ੩੦ | ਬੀਮਾ ਪੇਸ਼ਗੀ ਮੁਲਾਜ਼ਮਾਂ ਮੈਡੀਕਲੇਮ | ੫੬੩ | ੮੦੯੭੯੬੦.੦੦ | ੫੩੭੦੦.੦੦ |
| ੩੧ | ਸ਼ਤਾਬਦੀਆਂ ਸਮਾਰੋਹ | ੬੦੮ | ੮੬੩੪੯੧.੦੦ | ੦.੦੦ |
| ੩੨ | ਐਡਵਰਟਾਈਜ਼ਮੈਂਟ (ਇਸ਼ਤਿਹਾਰਬਾਜ਼ੀ) | ੬੭੨ | ੧੬੫੮੪੬.੦੦ | ੦.੦੦ |
| ੩੩ | ਸ਼ਹੀਦ ਸਿੱਖ ਮਿਸ਼ਨਰੀ ਕਾਲਜ ਅੰਮ੍ਰਿਤਸਰ ਅਤੇ ਸੰਤ ਫਤਹਿ ਸਿੰਘ ਸੰਤ ਚੰਨਣ ਸਿੰਘ ਬੁੱਢਾ ਜੌਹੜ | ੬੯੧ | ੮੨੯੩੦੦.੦੦ | ੨੨੦੧੩.੦੦ |
| ੩੪ | ਗਿਆਨੀ ਸੋਹਣ ਸਿੰਘ ਸੀਤਲ ਢਾਡੀ ਕਾਲਜ਼, ਗੁਰੂ ਕੀ ਵਡਾਲੀ | ੬੯੯ | ੨੦੮੧੦੮.੦੦ | ੦.੦੦ |
| ੩੫ | ਗੁਰੂ ਕਾਸ਼ੀ ਗੁ: ਇੰਸ: ਤਲਵੰਡੀ ਸਾਬੋ ਕੀ (ਬਠਿੰਡਾ) | ੭੧੧ | ੩੩੭੬੭੨.੦੦ | ੭੯੧੧.੦੦ |
| ੩੬ | ਭਾਈ ਗੁਰਦਾਸ ਵਿਦਿਆਲਾ ਜੁਬਲੀ ਧਰਮਸ਼ਾਲਾ ਫਿਰੋਜ਼ਪੁਰ | ੭੨੫ | ੧੬੦੮੮੮.੦੦ | ੧੯੭੭.੦੦ |
| ੩੭ | ਗੁਰਮਤਿ ਸੰਗੀਤ ਅਕੈਡਮੀ (ਸ੍ਰੀ ਅਨੰਦਪੁਰ ਸਾਹਿਬ) | ੭੩੬ | ੨੮੨੦੮੨.੦੦ | ੦.੦੦ |
| ੩੮ | ਸਬ-ਆਫਿਸ (ਸ੍ਰੀ ਅਨੰਦਪੁਰ ਸਾਹਿਬ) | ੭੪੬ | ੧੩੬੦.੦੦ | ੦.੦੦ |
| ੩੯ | ਸਬ-ਆਫਿਸ ਤਲਵੰਡੀ ਸਾਬੋ ਕੀ ਬਠਿੰਡਾ | ੭੫੨ | ੭੧੭੫.੦੦ | ੦.੦੦ |
| ੪੦ | ਗੁਰ:ਸੰਗੀਤ ਵਿਦਿਆਲੇ: (ਬਾਦੀਆਂ, ਮੁਕਤਸਰ ਸਾਹਿਬ, ਭੂਰਾ ਕੋਹਨਾ, ਕਾਲਾਮਾਲਾ ਸੰਗਰੂਰ) ਤਨ:,ਸ:ਖ: ਤੇ ਫੁਟ:ਆਦਿ | ੭੬੩ | ੪੭੨੬੪੯.੦੦ | ੧੯੮੦੦.੦੦ |
| ੪੧ | ਗੁਰਮਤਿ ਕਾਲਜ (ਸੁਲਤਾਨਪੁਰ ਲੋਧੀ, ਬਾਬਾ ਦੀਪ ਸਿੰਘ ਬਰਨਾਲਾ ਤੇ ਡੇਰਾ ਬਾਬਾ ਨਾਨਕ, ਭਾਈ ਗੁਰਦਾਸ ਵਿਦਿ: ਆਲਮਗੀਰ) ਤਨਖਾਹਾਂ, ਸਫਰ ਖਰਚ ਤੇ ਫੁਟਕਲ ਆਦਿ | ੭੮੮ | ੭੨੫੫੪੫.੦੦ | ੨੭੬੨.੦੦ |
| ੪੨ | ਬੇਬੇ ਨਾਨਕੀ ਗੁਰਮਤਿ ਸੰਗੀਤ ਅਕੈਡਮੀ ਸ੍ਰੀ ਅੰਮ੍ਰਿਤਸਰ | ੮੦੪ | ੧੧੪੭੨੧.੦੦ | ੦.੦੦ |
| ੪੩ | ਜਥੇ:ਗੁਰਚਰਨ ਸਿੰਘ ਟੌਹੜਾ ਇੰਸੀ: ਆਫ ਐਡਵਾਂਸ ਸਿੱਖ ਸਟੱਡੀਜ਼, (ਤਨਖਾਹਾਂ, ਆਨਰੇਰੀਅਮ ਤੇ ਫੁਟਕਲ ਆਦਿ) | ੮੨੪ | ੯੩੭੮੩੪.੦੦ | ੪੯੨੮੯.੦੦ |
| ੪੪ | ਸਮੂਹ ਮੁਰਮੰਤ ਇਮਾਰਤਾਂ (ਮਿਸ਼: ਕਾਲਜ ਅੰਮ੍ਰਿਤ:, ਗੁਰਮਤਿ ਇੰ: ਤਲਵੰਡੀ ਸਾਬ੍ਹੋ, ਸੁਲਤਾਨਪੁਰ ਲੋਧੀ, ਸ੍ਰੀ ਅਨੰਦਪੁਰ ਸਾਹਿਬ, ਡੇਰਾ ਬਾਬਾ ਨਾਨਕ ਅਤੇ ਬਰਨਾਲਾ | ੮੨੮ | ੨੦੮੪੬੪.੦੦ | ੦.੦੦ |
| ੪੫ | ਤਨਖਾਹ ਭਾਈ ਨਗਾਹੀਆ ਜੀ ਪਬ:ਸਕੂਲ ਫਾਰ ਡੈਫ ਆਲਮਗੀਰ ਲੁਧਿਆਣਾ | ੮੩੫ | ੨੦੨੨੬੦.੦੦ | ੦.੦੦ |
| ੪੬ | ਤਨਖਾਹ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੮੪੬ | ੭੯੨੭੭੯੭.੦੦ | ੦.੦੦ |
| ੪੭ | ਸਫਰ ਖਰਚ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੮੬੧ | ੬੩੨੦੯੮.੦੦ | ੦.੦੦ |
| ੪੮ | ਦੀਵਾਨ ਮੇਲੇ ਤੇ ਕੈਂਪਸ ਪੰਜਾਬ ਪ੍ਰਚਾਰ, ਨਸ਼ਾ ਮੁਕਤੀ ਮੁਹਿੰਮ ਅਤੇ ਗੁਰਮਤਿ ਦਸਤਾਰ ਸਮਾਗਮ | ੮੮੮ | ੧੦੬੨੫੯੩.੦੦ | ੦.੦੦ |
| ੪੯ | ਫੁਟਕਲ ਖਰਚ ਪੰਜਾਬ ਪ੍ਰਚਾਰ | ੯੧੧ | ੦.੦੦ | ੧੦੦੦.੦੦ |
| ੫੦ | ਤਨਖਾਹ ਤੇ ਸਫਰ ਖਰਚ ਸਟਾਫ਼ ਹਰਿਆਣਾ ਸਿੱਖ ਮਿਸ਼ਨ, ਕੁਰੁਕਸ਼ੇਤਰ | ੯੧੮ | ੭੪੨੦੬੨.੦੦ | ੫੪੨੫.੦੦ |

| | | | | |
|---|---|---|---|---|
| ੫੧ | ਫੁਟਕਲ ਦਫ਼ਤਰ ਹਰਿਆਣਾ ਸਿੱਖ ਮਿਸ਼ਨ | ੯੨੮ | ੧੫੯੧੯੯.੦੦ | ੦.੦੦ |
| ੫੨ | ਖਰਚ ਗੱਡੀਆ ਹਰਿਆਣਾ ਸਿੱਖ ਮਿਸ਼ਨ | ੯੩੩ | ੪੭੭੭੩.੦੦ | ੦.੦੦ |
| ੫੩ | ਦੀਵਾਨ, ਮੇਲੇ, ਕੈਂਪਸ ਤੇ ਫਿਲਮਾਂ ਰਾਹੀਂ ਪ੍ਰਚਾਰ ਹਰਿਆਣਾ ਸਿੱਖ ਮਿਸ਼ਨ | ੯੪੧ | ੭੧੨੭੫.੦੦ | ੦.੦੦ |
| ੫੪ | ਮੁਕੱਦਮੇ ਹਰਿਆਣਾ ਸਿੱਖ ਮਿਸ਼ਨ | ੯੪੯ | ੬੦੦੦੦.੦੦ | ੦.੦੦ |
| ੫੫ | ਗੁਰ:ਵਿਦਿਆਲਾ ਸ਼ੇਖੂਪੁਰਾ ਮੰਚੂਰੀ,ਕਰਨਾਲ ਤਨ:, ਵਜੀ:, ਸ:ਖਰਚ ਤੇ ਫੁਟ: | ੯੫੫ | ੧੭੩੭੫੫.੦੦ | ੦.੦੦ |
| ੫੬ | ਤਨਖਾਹ ਤੇ ਸਫ਼ਰ ਖਰਚ ਸਟਾਫ਼ (ਰੌਸ਼ਨੀ, ਬਿੱਲ ਅਤੇ ਫੁਟਕਲ ਆਦਿ) ਹਿਮਾਚਲ ਪ੍ਰਦੇਸ਼ ਸਿੱਖ ਮਿਸ਼ਨ (ਗੁ: ਪਲਾਹ ਸਾਹਿਬ, ਊਨਾ) | ੯੬੫ | ੧੪੨੪੦੮.੦੦ | ੦.੦੦ |
| ੫੭ | ਤਨਖਾਹ ਤੇ ਸਫ਼ਰ ਖਰਚ ਸਟਾਫ਼ (ਰੋਸ਼ਨੀ, ਬਿੱਲ ਅਤੇ ਫੁਟਕਲ ਆਦਿ) ਰਾਜਿਸਥਾਨ ਸਿੱਖ ਮਿਸ਼ਨ (ਬੁਢਾ ਜੌਹੜ) | ੯੭੪ | ੩੯੩੬੩.੦੦ | ੦.੦੦ |
| ੫੮ | ਤਨ:ਸਫਰ ਖਰਚ ਸਟਾਫ਼ (ਹਾਪੜ) ਯੂ.ਪੀ.,ਦਿੱਲੀ ਅਤੇ ਮੱਧ ਪ੍ਰਦੇਸ਼ ਮਿਸ਼ਨ | ੧੦੦੫ | ੧੯੩੯੦੨੭.੦੦ | ੦.੦੦ |
| ੫੯ | ਦੀਵਾਨ, ਮੇਲੇ, ਕੈਂਪਸ, ਫਿਲਮਾਂ ਰਾਹੀਂ ਪ੍ਰਚਾਰ ਅਤੇ ਗੁਰਮਤਿ ਦਸਤਾਰ ਸਮਾਗਮ, ਖਰਚ ਗੱਡੀਆਂ ਯੂ:ਪੀ:, ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੧੦੧੫ | ੨੮੯੨੬.੦੦ | ੦.੦੦ |
| ੬੦ | ਟੈਕਸਿਸ ਹਾਊਸ ਤੇ ਪਾਣੀ ਅਤੇ ਬਿੱਲ ਬਿਜਲੀ ਮੁਰੰਮਤ ਸਮਾਨ (ਹਾਪੜ) ਯੂ:ਪੀ:, ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੧੦੨੭ | ੫੫੯੪੯.੦੦ | ੪੩੨੪.੦੦ |
| ੬੧ | ਫੁਟਕਲ ਦਫ਼ਤਰ ਯੂ.ਪੀ., ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੧੦੩੪ | ੧੫੨੯੬.੦੦ | ੦.੦੦ |
| ੬੨ | ਸ੍ਰੀ ਗੁਰੂ ਰਾਮ ਦਾਸ ਜੀ ਗੁਰਮਤਿ ਵਿਦਿਆਲਾ ਸ਼ਾਹਜਹਾਨਪੁਰ ਯੂ.ਪੀ. | ੧੦੪੬ | ੧੧੨੭੮੩.੦੦ | ੧੧੯੧੫.੦੦ |
| ੬੩ | ਗੁਰਦੁਆਰਾ ਗੁਰੂ ਨਾਨਕ ਦਰਬਾਰ ਯੂ.ਪੀ. | ੧੦੫੪ | ੩੦੦੦੯.੦੦ | ੦.੦੦ |
| ੬੪ | ਗੁਰ: ਸਾਹਿਬਾਨ ਨੱਕਾ ਕੂਆਂ, ਸੰਤ ਸਭਾ ਨਗੀਨਾ, ਬ੍ਰਿੰਦਾਬਨ, ਗੜਮੁਕਤੇਸਰ ਯੂ.ਪੀ. | ੧੦੬੪ | ੨੬੮੫੨.੦੦ | ੦.੦੦ |
| ੬੫ | ਸੰਗੀਤ ਵਿਦਿਆਲਾ ਬਗੜੀ ਗਜਰੋਲਾ ਯੂ.ਪੀ. | ੧੦੭੩ | ੩੪੧੦.੦੦ | ੦.੦੦ |
| ੬੬ | ਗੁ: ਭਗਤ ਕਬੀਰ ਜੀ ਮਗਹਰ ਗੋਰਖਪੁਰ ਯੂ.ਪੀ. | ੧੦੮੨ | ੫੨੫੦੧.੦੦ | ੦.੦੦ |
| ੬੭ | ਤਨਖਾਹ ਤੇ ਸਫ਼ਰ ਖ਼ਰਚ ਸਟਾਫ਼ ਪੂਰਬੀ ਭਾਰਤ ਸਿਖ ਮਿਸ਼ਨ (ਕਲਕੱਤਾ) ਅਤੇ ਉੜੀਸਾ ਮਿਸ਼ਨ (ਬਿੱਲ ਫੁੱਟਕਲ ਆਦਿ) ਅਹਿਮਦਾਬਾਦ, ਗੁਜਰਾਤ | ੧੦੯੭ | ੮੩੮੧੪.੦੦ | ੦.੦੦ |
| ੬੮ | ਤਨ: ਤੇ ਸਫ਼ਰ ਖ਼ਰਚ ਸਟਾਫ਼ ਛਤੀਸਗੜ੍ਹ ਸਿੱਖ ਮਿਸ਼ਨ ਬਿੱਲ ਫੁਟਕਲ ਆਦਿ | ੧੧੦੮ | ੨੨੮੦੧੭.੦੦ | ੦.੦੦ |
| ੬੯ | ਦੀਵਾਨ, ਮੇਲੇ, ਕੈਂਪਸ ਤੇ ਫ਼ਿਲਮਾਂ ਰਾਹੀਂ ਪ੍ਰਚਾਰ , ਗੁਰਮਤਿ ਦਸਤਾਰ ਸਮਾਗਮ ਛਤੀਸਗੜ੍ਹ ਮਿਸ਼ਨ | ੧੧੧੩ | ੧੯੭੬੫.੦੦ | ੦.੦੦ |
| ੭੦ | ਗੁਰੂ ਨਾਨਕ ਦੇਵ ਗੁ:ਵਿਦਿ: ਛਤੀਸਗੜ੍ਹ ਮਿਸ਼ਨ (ਤਨ:ਸਫਰ ਖਰਚ ਅਤੇ ਬਿੱਲ ਆਦਿ) | ੧੧੨੩ | ੧੦੩੭੭੨.੦੦ | ੦.੦੦ |

